ਹਾੜ (ਨਾਨਕਸ਼ਾਹੀ ਸੰਮਤ ੫੫੪)
ਜੂਨ 2022

2/- ਰੁਪਏ
RNI No. 88/57, Vol. 66, Issue 6, June 2022

ਮਾਸਿਕ

# ਗੁਰਦੁਆਰਾ ਗਜ਼ਟ



ਜੂਨ 1984 ਦੇ ਘੱਲੂਘਾਰੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਹੋਏ ਸ਼ਹੀਦੀ ਸਮਾਗਮ ਮੌਕੇ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਤੇ ਹੋਰਾਂ ਨੂੰ ਸਿਰੋਪਾਓ ਭੇਟ ਕਰਦੇ ਹੋਏ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਜਥੇਦਾਰ ਗਿਆਨੀ ਰਘਬੀਰ ਸਿੰਘ, ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਅਤੇ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ।



ਸ਼ਹੀਦੀ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਅਤੇ ਹਾਜ਼ਰ ਸਿੰਘ ਸਾਹਿਬਾਨ, ਸ਼੍ਰੋਮਣੀ ਕਮੇਟੀ ਪ੍ਰਧਾਨ, ਸਿੱਖ ਜਥੇਬੰਦੀਆਂ ਦੇ ਨੁਮਾਇੰਦੇ ਤੇ ਹੋਰ ਪ੍ਰਮੁੱਖ ਸ਼ਖ਼ਸੀਅਤਾਂ।

 ੧ੴ ਵਾਹਿਗੁਰੂ ਜੀ ਕੀ ਫ਼ਤਹ॥ 

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਦਾ

ਮਾਸਿਕ ਪੱਤਰ

# ਗੁਰਦੁਆਰਾ ਗਜ਼ਟ

ਸਥਾਪਤ ੧੯੨੯

ਹਾੜ : ਨਾਨਕਸ਼ਾਹੀ ਸੰਮਤ ੫੫੪
ਅੰਕ 6 : ਜਿਲਦ 66
ਜੂਨ : 2022

ਸੰਪਾਦਕ : ਮਨਜੀਤ ਸਿੰਘ
ਐਸੋਸੀਏਟ ਸੰਪਾਦਕ: ਡਾ. ਰਾਜਵਿੰਦਰ ਸਿੰਘ ਜੋਗਾ

ਤਸਵੀਰਾਂ : ਜਤਿੰਦਰ ਸਿੰਘ ਲਾਲੀ

ਚੰਦਾ

| ਦੇਸ਼ | | ਵਿਦੇਸ਼ |
|---|---|---|
| ਸਾਲਾਨਾ 20/- | : | ਸਾਲਾਨਾ 500/- |
| ਲਾਈਫ 200/- | : | (ਹਵਾਈ ਡਾਕ) |

Website : www.sgpc.net
E-mail : gurdwaragazette@gmail.com
info@sgpc.net
Phone : 0183-255 3956-60, Ext. 254




## ਸੂਚਨਾ

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਸ੍ਰੀ ਅੰਮ੍ਰਿਤਸਰ ਦੇ ਮਾਸਿਕ ਪੱਤਰ ਗੁਰਦੁਆਰਾ ਗਜ਼ਟ ਦੀ ਸਥਾਪਤੀ ਦੇ ਸਮੇਂ ਤੋਂ ਚੱਲ ਰਹੇ ਜਿਲਦ ਨੰਬਰ ਦੀ ਲੜੀ ਅਨੁਸਾਰ ਸਾਲ ੨੦੨੦ ਵਿਚ ਜਿਲਦ ਨੰਬਰ ੯੨ ਛਪ ਰਿਹਾ ਸੀ। ਪਰੰਤੂ ਆਰ.ਐਨ.ਆਈ. ਵਿਭਾਗ ਭਾਰਤ ਸਰਕਾਰ ਪਾਸ ਪਰਚੇ ਦੀ ਰਜਿਸਟ੍ਰੇਸ਼ਨ ੧੯੫੭ ਵਿਚ ਹੋਈ ਸੀ, ਜਿਸ ਸਬੰਧੀ ਆਰ.ਐਨ.ਆਈ. ਵਿਭਾਗ ਵੱਲੋਂ ਪੁੱਜੇ ਪੱਤਰ ਦੀ ਰੌਸ਼ਨੀ ਵਿਚ ਅੰਤ੍ਰਿੰਗ ਕਮੇਟੀ ਦੇ ਮਤਾ ਨੰਬਰ ੫੨੪ ਮਿਤੀ ੫-੯-੨੦੨੦ ਰਾਹੀਂ ਸਤੰਬਰ ੨੦੨੦ ਦੇ ਅੰਕ ਤੋਂ ਜਿਲਦ ਨੰਬਰ ੯੨ ਦੀ ਜਗ੍ਹਾ ੬੪ ਕੀਤਾ ਗਿਆ।

ਕੇਂਦਰੀ ਲਾਇਬ੍ਰੇਰੀ ਕਮੇਟੀ ਅਤੇ ਸੰਚਾਲਕ ਲੋਕ ਸੰਪਰਕ ਵਿਭਾਗ ਚੰਡੀਗੜ੍ਹ ਦੀ ਚਿੱਠੀ ਨੰ: ਲ. ਸ. ਵ. (ਲਾਇਬ)-68/10258 ਮਿਤੀ 20-6-67 ਰਾਹੀਂ ਸਰਕਾਰੀ ਲਾਇਬ੍ਰੇਰੀਆਂ ਲਈ ਪ੍ਰਵਾਨ ਹੈ।

*ਪ੍ਰਤੀ ਕਾਪੀ 2/-ਰੁਪਏ*

# ਤਤਕਰਾ



## ਪਾਠਕ ਧਿਆਨ ਦੇਣ

ਸਮੂਹ ਸੰਗਤ ਨੂੰ ਸਤਿਕਾਰ ਸਹਿਤ ਬੇਨਤੀ ਹੈ ਕਿ 'ਗੁਰਦੁਆਰਾ ਗਜ਼ਟ' ਮੈਗਜ਼ੀਨ ਵਿਚ ਧਾਰਮਿਕ ਸਮੱਗਰੀ ਅਤੇ ਗਤੀਵਿਧੀਆਂ ਛਾਪੀਆਂ ਜਾਂਦੀਆਂ ਹਨ। ਇਸ ਲਈ ਹਰੇਕ ਪਾਠਕ ਲਈ ਇਸ ਮੈਗਜ਼ੀਨ ਨੂੰ ਪੂਰਨ ਸਤਿਕਾਰਤ ਰੂਪ ਵਿਚ ਸੰਭਾਲਣਾ ਜ਼ਰੂਰੀ ਹੈ। ਇਸ ਨੂੰ ਪੜ੍ਹ ਕੇ ਏਧਰ-ਓਧਰ ਸੁੱਟਣ ਦੀ ਬਜਾਇ ਕਿਸੇ ਹੋਰ ਧਾਰਮਿਕ ਰੁਚੀ ਵਾਲੇ ਪਾਠਕ ਨੂੰ ਦੇ ਦਿਓ ਜਾਂ ਆਪਣੇ ਨੇੜੇ ਦੀ ਕਿਸੇ ਲਾਇਬ੍ਰੇਰੀ ਵਿਚ ਜਮ੍ਹਾਂ ਕਰਵਾ ਦਿਓ ਜੀ। ਪਰੰਤੂ ਜਾਣੇ-ਅਣਜਾਣੇ ਇਸ ਧਾਰਮਿਕ ਰਸਾਲੇ ਨੂੰ ਰੱਦੀ ਵਿਚ ਦੇ ਕੇ ਬੇਅਦਬੀ ਨਾ ਕਰੋ ਜੀ। -ਸੰਪਾਦਕ

ੴ ਸਤਿਗੁਰ ਪ੍ਰਸਾਦਿ ॥

# ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਦਰਬਾਰ ਸਾਹਿਬ ਸ੍ਰੀ ਅੰਮ੍ਰਿਤਸਰ ਸਾਹਿਬ ਦੀ ਪਵਿੱਤਰ ਮਰਯਾਦਾ

## ਮਹੀਨਾ ਹਾੜ

| | |
|---|---|
| * ਕਿਵਾੜ ਖੁੱਲ੍ਹਣ ਦਾ ਸਮਾਂ | ੨-੦੦ ਵਜੇ ਅੰਮ੍ਰਿਤ ਵੇਲੇ |
| * ਕੀਰਤਨ ਆਰੰਭ | ੨-੦੦ ਵਜੇ ਅੰਮ੍ਰਿਤ ਵੇਲੇ |
| * ਆਸਾ ਦੀ ਵਾਰ ਦਾ ਕੀਰਤਨ ਆਰੰਭ | ੩-੦੦ ਵਜੇ ਸਵੇਰੇ |
| * ਪਾਲਕੀ ਸਾਹਿਬ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਚੱਲਣ ਦਾ ਸਮਾਂ | ੪-੦੦ ਵਜੇ ਸਵੇਰੇ |
| * ਪਹਿਲਾ ਹੁਕਮਨਾਮਾ | ੪-੩੦ ਵਜੇ ਸਵੇਰੇ |
| * ਪਹਿਲੀ ਅਰਦਾਸ | ੫-੦੦ ਵਜੇ ਸਵੇਰੇ |
| * ਆਸਾ ਦੀ ਵਾਰ ਦੀ ਸਮਾਪਤੀ | ੬-੦੦ ਵਜੇ ਸਵੇਰੇ |
| * ਦੂਸਰੀ ਅਰਦਾਸ ਤੇ ਹੁਕਮਨਾਮਾ | ੬-੧੫ ਵਜੇ ਸਵੇਰੇ |

* ਸ਼ਾਮ ਨੂੰ ਸੋ ਦਰੁ, ਰਹਰਾਸਿ ਸਾਹਿਬ ਦਾ ਪਾਠ ਸੂਰਜ ਛਿਪਣ ਉਪਰੰਤ ਸ਼ੁਰੂ ਹੁੰਦਾ ਹੈ।

| | |
|---|---|
| * ਹੁਕਮਨਾਮਾ ਰਾਤ ਨੂੰ ਸਮਾਪਤੀ ਸਮੇਂ | ੧੦-੩੦ ਵਜੇ ਰਾਤ |
| * ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੋਂ ਪਾਲਕੀ ਸਾਹਿਬ ਚੱਲਣ ਦਾ ਸਮਾਂ | ੧੦-੪੫ ਵਜੇ ਰਾਤ |
| * ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਪਹੁੰਚਣ ਦਾ ਸਮਾਂ | ੧੧-੦੦ ਵਜੇ ਰਾਤ |

* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੇ ਕਿਵਾੜ ਖੁੱਲ੍ਹਣ ਤੋਂ ਲੈ ਕੇ ਸਮਾਪਤੀ ਤਕ ਅਖੰਡ ਕੀਰਤਨ ਹੁੰਦਾ ਰਹਿੰਦਾ ਹੈ।
* ਰਾਤ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਸਵਾਰੀ ਜਾਣ ਉਪਰੰਤ ਇਕ ਘੰਟਾ ਸੇਵਾ ਤੇ ਸਫਾਈ ਆਦਿ ਉਪਰੰਤ ਇਸ਼ਨਾਨ ਕਰਾਉਣ ਦੀ ਸੇਵਾ ਸ਼ਰਧਾਲੂ, ਸੇਵਾਦਾਰਾਂ ਦੇ ਸਹਿਯੋਗ ਨਾਲ ਕਰਦੇ ਹਨ।
* ਇਸ਼ਨਾਨ ਸਮੇਂ ਮਿਲ ਕੇ ਪ੍ਰੇਮੀ ਇਸ਼ਨਾਨ ਕਰਾਉਂਦੇ ਹਨ ਅਤੇ ਨਾਲ ਬੜੇ ਹੀ ਪ੍ਰੇਮ ਸਹਿਤ ਰਸ-ਭਿੰਨੀ ਸੁਰ ਵਿਚ ਗੁਰਬਾਣੀ ਦੇ ਸ਼ਬਦ ਗਾਇਨ ਕਰਦੇ ਹਨ। ਇਸ਼ਨਾਨ ਆਦਿ ਦੀ ਸੇਵਾ ਕਰਾਉਣ ਉਪਰੰਤ ਵਿਛਾਈਆਂ 'ਤੇ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦਾ ਸਿੰਘਾਸਨ ਸਜਾ ਕੇ ਅਰਦਾਸ ਹੁੰਦੀ ਹੈ ਤੇ ਕੜਾਹ ਪ੍ਰਸ਼ਾਦਿ ਦੀ ਦੇਗ ਵਰਤਦੀ ਹੈ।
* ਫਿਰ ਤਿੰਨ-ਪਹਿਰੇ ਦੀ ਚੌਂਕੀ ਦਾ ਕੀਰਤਨ ਆਰੰਭ ਹੁੰਦਾ ਹੈ।
* ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਜੀ ਦੀ ਵਿਚਕਾਰਲੀ ਛੱਤ ਅਤੇ ਗੁੰਬਦ ਵਿਚ ਹਰ ਵਕਤ ਅਖੰਡ ਪਾਠ ਸਾਹਿਬ ਚੱਲਦੇ ਹਨ, ਜਿਨ੍ਹਾਂ ਦਾ ਵਾਰੀ ਨਾਲ ਰੋਜ਼ਾਨਾ ਇਕ ਅਖੰਡ ਪਾਠ ਸਾਹਿਬ ਦਾ ਭੋਗ ਪੈਂਦਾ ਹੈ।

*ਪਾਠਕ/ਲੇਖਕ 'ਗੁਰਦੁਆਰਾ ਗਜ਼ਟ' ਲਈ ਰਚਨਾਵਾਂ, ਸਹਾਇਤਾ ਅਤੇ ਸੁਝਾਅ ਹੇਠ ਲਿਖੇ ਪਤੇ 'ਤੇ ਭੇਜਣ ਦੀ ਕ੍ਰਿਪਾਲਤਾ ਕਰਨ।*

**ਸਕੱਤਰ,**

*ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ, ਸ੍ਰੀ ਅੰਮ੍ਰਿਤਸਰ ਸਾਹਿਬ-੧੪੩੦੦੬*

*ਫੋਨ : ੦੦੯੧-੧੮੩-੨੫੫੩੯੫੭,੫੮,੫੯*

# 16 ਜੂਨ ਤੋਂ 15 ਜੁਲਾਈ ਤਕ ਦੇ ਇਤਿਹਾਸਕ ਦਿਹਾੜੇ

੧੭ ਜੂਨ — ਸ੍ਰੀ ਦਰਬਾਰ ਸਾਹਿਬ ਅੰਮ੍ਰਿਤਸਰ ਦੇ ਪਵਿੱਤਰ ਸਰੋਵਰ ਦੀ ਕਾਰ-ਸੇਵਾ ਆਰੰਭ ਹੋਈ। (੧੭-੬-੧੯੨੩)

੧੮ ਜੂਨ (ੳ) ਗੁਰਦੁਆਰਾ ਐਕਟ ਅਨੁਸਾਰ ਸੈਂਟਰਲ ਬੋਰਡ ਦੀ ਪਹਿਲੀ ਚੋਣ ਹੋਈ। (੧੮-੬-੧੯੨੬)

(ਅ) ਚੰਡੀਗੜ੍ਹ ਵਿਖੇ ਸਾਰੀਆਂ ਪਾਰਟੀਆਂ ਨੇ ਇਕ ਕਨਵੈਨਸ਼ਨ ਕੀਤੀ ਜਿਸ ਵਿਚ ਚੰਡੀਗੜ੍ਹ ਪੰਜਾਬ ਨੂੰ ਦੇਣ ਦੀ ਮੰਗ ਕੀਤੀ। (੧੮-੬-੧੯੬੮)

੧੯ ਜੂਨ — ਅਦਾਲਤ ਨੇ ਗੁਰਦੁਆਰਾ ਫੇਰੂ ਦੇ ਕੇਸ ਦਾ ਫੈਸਲਾ ਸਿੱਖਾਂ ਦੇ ਹੱਕ ਵਿਚ ਦਿੱਤਾ। (੧੯-੬-੧੯੩੧)

੨੨ ਜੂਨ — ਸਿੱਖਾਂ ਨੇ ਕੈਬਨਿਟ ਮਿਸ਼ਨ ਦਾ ਬਾਈਕਾਟ ਕਰਨ ਦਾ ਫੈਸਲਾ ਕੀਤਾ। (੨੨-੬-੧੯੪੬)

੨੬ ਜੂਨ — ਪੈਂਦੇ ਖਾਂ ਅਤੇ ਅਦੀਨਾ ਬੇਗ ਨੇ ਸ੍ਰੀ ਅਨੰਦਪੁਰ ਸਾਹਿਬ 'ਤੇ ਹਮਲਾ ਕੀਤਾ। (੨੬-੬-੧੭੦੦)

੨੭ ਜੂਨ — ਸ਼ੇਰ-ਏ-ਪੰਜਾਬ ਮਹਾਰਾਜਾ ਰਣਜੀਤ ਸਿੰਘ ਅਕਾਲ ਚਲਾਣਾ ਕਰ ਗਿਆ। (੨੭-੬-੧੮੩੯)

੩੦ ਜੂਨ — ਸੰਯੁਕਤ ਰਾਸ਼ਟਰ ਅਮਰੀਕਾ ਦੇ ਹਾਊਸ ਆਫ ਕਾਮਨਜ਼ ਨੇ ਸਿੱਖ ਮਸਲਿਆਂ 'ਤੇ ਵਿਚਾਰ ਕੀਤੀ ਤੇ ੨੦੪ ਮੈਂਬਰਾਂ ਨੇ ਸਿੱਖਾਂ ਦੀ ਹਮਾਇਤ ਕੀਤੀ। (੩੦-੬-੧੯੮੯)

੧ ਜੁਲਾਈ — ਨੰਗਲ ਗੁਜਰਾਂ ਦੀ ਲੜਾਈ ਵਿਚ ਬਾਬਾ ਗੁਰਦਿੱਤਾ ਜੀ ਤੇ ੧੦੦ ਦੇ ਕਰੀਬ ਉਨ੍ਹਾਂ ਦੇ ਸਾਥੀਆਂ ਨੇ ਹਿੰਮਤ ਚੰਦ ਹੰਡੂਰੀ ਨਾਲ ਰਲ ਕੇ ਰੋਪੜ ਦੇ ਪਠਾਣ ਮੁਖੀ ਨਾਲ ਲੜਾਈ ਲੜੀ। (੧-੭-੧੬੩੫)

੭ ਜੁਲਾਈ — ਸ. ਸੁਰਜੀਤ ਸਿੰਘ ਬਰਨਾਲਾ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਪੇਸ਼ ਹੋਏ। (੭-੭-੧੯੮੮)

੮ ਜੁਲਾਈ — ਮੋਗੇ ਦੇ ਸ. ਤਾਰਾ ਸਿੰਘ ਨੇ 'ਗੁਰਦੁਆਰਾ ਬਿੱਲ' ਨੂੰ ਪੰਜਾਬ ਦੀ ਲੈਜਿਸਲੇਟਿਵ ਕੌਂਸਲ ਵਿਚ ਪੇਸ਼ ਕੀਤਾ। (੮-੭-੧੯੨੫)

੯ ਜੁਲਾਈ (ੳ) ਗੁਰਦੁਆਰਾ ਬਿੱਲ ਪਾਸ ਹੋ ਕੇ ਕਾਨੂੰਨ ਬਣਿਆ। (੯-੭-੧੯੨੫)

(ਅ) ਸ਼੍ਰੋਮਣੀ ਅਕਾਲੀ ਦਲ ਨੇ ਐਮਰਜੈਂਸੀ ਵਿਰੁੱਧ ਮੋਰਚਾ ਲਾਇਆ। (੯-੭-੧੯੭੫)

੧੦ ਜੁਲਾਈ — 'ਪੰਜਾਬੀ ਸੂਬਾ ਜ਼ਿੰਦਾਬਾਦ' ਦੇ ਨਾਅਰੇ 'ਤੇ ਲਗਾਈ ਪਾਬੰਦੀ ਵਾਪਸ ਲਈ। (੧੦-੭-੧੯੫੫)

੧੨ ਜੁਲਾਈ — ਮਾਸਟਰ ਤਾਰਾ ਸਿੰਘ ਨੇ ਪੰਜਾਬੀ ਸੂਬੇ ਲਈ ਲੋਕ ਰਾਏ ਲੈਣ ਦੀ ਮੰਗ ਕੀਤੀ। (੧੨-੭-੧੯੬੧)

੧੫ ਜੁਲਾਈ (ੳ) 'ਖ਼ਾਲਸਾ ਦਰਬਾਰ' ਦਾ ਇਕ ਵਫਦ ਲਾਹੌਰ ਵਿਖੇ ਗਾਂਧੀ ਨੂੰ ਮਿਲਿਆ, ਗਾਂਧੀ ਨੇ ਭਰੋਸਾ ਦਿਵਾਇਆ ਕਿ ਕਾਂਗਰਸ ਕਿਸੇ ਵੀ ਉਸ ਵਿਧਾਨ ਨੂੰ ਪ੍ਰਵਾਨ ਨਹੀਂ ਕਰੇਗੀ ਜੋ ਸਿੱਖਾਂ ਨੂੰ ਸੰਤੁਸ਼ਟ ਨਾ ਕਰਦਾ ਹੋਵੇ। (੧੫-੭-੧੯੩੪)

(ਅ) ਮਾਸਟਰ ਤਾਰਾ ਸਿੰਘ ਨੇ ਸਿੱਖ ਸਟੇਟ ਦੀ ਮੰਗ ਕਰਦਿਆਂ ਦਲੀਲ ਦਿੱਤੀ ਕਿ ਜੇ ੧੦ ਫੀਸਦੀ ਯਹੂਦੀਆਂ ਵਾਸਤੇ ਇਸਰਾਈਲ ਬਣ ਸਕਦਾ ਹੈ ਤਾਂ ਸਿੱਖਾਂ ਵਾਸਤੇ ਆਜ਼ਾਦ ਮੁਲਕ ਕਿਉਂ ਨਹੀਂ ਬਣ ਸਕਦਾ। (੧੫-੭-੧੯੪੫)

**ਗੁਰਬਾਣੀ ਵਿਚਾਰ:**

# ਆਸਾੜੁ ਤਪੰਦਾ ਤਿਸੁ ਲਗੈ...

*ਆਸਾੜੁ ਤਪੰਦਾ ਤਿਸੁ ਲਗੈ ਹਰਿ ਨਾਹੁ ਨ ਜਿੰਨਾ ਪਾਸਿ॥*
*ਜਗਜੀਵਨ ਪੁਰਖੁ ਤਿਆਗਿ ਕੈ ਮਾਣਸ ਸੰਦੀ ਆਸ॥*
*ਦੁਯੈ ਭਾਇ ਵਿਗੁਚੀਐ ਗਲਿ ਪਈਸੁ ਜਮ ਕੀ ਫਾਸ॥*
*ਜੇਹਾ ਬੀਜੈ ਸੋ ਲੁਣੈ ਮਥੈ ਜੋ ਲਿਖਿਆਸੁ॥*
*ਰੈਣਿ ਵਿਹਾਣੀ ਪਛੁਤਾਣੀ ਉਠਿ ਚਲੀ ਗਈ ਨਿਰਾਸ॥*
*ਜਿਨ ਕੌ ਸਾਧੂ ਭੇਟੀਐ ਸੋ ਦਰਗਹ ਹੋਇ ਖਲਾਸੁ॥*
*ਕਰਿ ਕਿਰਪਾ ਪ੍ਰਭ ਆਪਣੀ ਤੇਰੇ ਦਰਸਨ ਹੋਇ ਪਿਆਸ॥*
*ਪ੍ਰਭ ਤੁਧੁ ਬਿਨੁ ਦੂਜਾ ਕੋ ਨਹੀ ਨਾਨਕ ਕੀ ਅਰਦਾਸਿ॥*
*ਆਸਾੜੁ ਸੁਹੰਦਾ ਤਿਸੁ ਲਗੈ ਜਿਸੁ ਮਨਿ ਹਰਿ ਚਰਣ ਨਿਵਾਸ॥੫॥*

(ਪੰਨਾ ੧੩੪)

ਹਾੜ ਦਾ ਮਹੀਨਾ ਉਸ ਜੀਵ ਨੂੰ ਤਪਦਾ ਪ੍ਰਤੀਤ ਹੁੰਦਾ ਹੈ (ਉਹ ਬੰਦੇ ਹਾੜ ਦੇ ਮਹੀਨੇ ਵਾਂਗ ਤਪਦੇ-ਕਲਪਦੇ ਰਹਿੰਦੇ ਹਨ) ਜਿਨ੍ਹਾਂ ਦੇ ਹਿਰਦੇ ਵਿਚ ਪ੍ਰਭੂ-ਪਤੀ ਨਹੀਂ ਵੱਸਦਾ, ਜਿਹੜੇ ਜਗਤ ਦੇ ਸਹਾਰਾ ਪਰਮਾਤਮਾ (ਦਾ ਆਸਰਾ) ਛੱਡ ਕੇ ਬੰਦਿਆਂ ਦੀਆਂ ਆਸਾਂ ਬਣਾਈ ਰੱਖਦੇ ਹਨ।

(ਪ੍ਰਭੂ ਤੋਂ ਬਿਨਾਂ) ਕਿਸੇ ਹੋਰ ਦੇ ਆਸਰੇ ਰਿਹਾਂ ਖ਼ੁਆਰ ਹੀ ਹੋਈਦਾ ਹੈ, (ਜੋ ਭੀ ਕੋਈ ਹੋਰ ਸਹਾਰਾ ਤੱਕਦਾ ਹੈ) ਉਸ ਦੇ ਗਲ ਵਿਚ ਜਮ ਦੀ ਫਾਹੀ ਪੈਂਦੀ ਹੈ (ਉਸ ਦਾ ਜੀਵਨ ਸਦਾ ਸਹਿਮ ਵਿਚ ਬੀਤਦਾ ਹੈ)। (ਕੁਦਰਤਿ ਦਾ ਨਿਯਮ ਹੀ ਐਸਾ ਹੈ ਕਿ) ਮਨੁੱਖ ਜੇਹਾ ਬੀਜ ਬੀਜਦਾ ਹੈ, (ਕੀਤੇ ਕਰਮਾਂ ਅਨੁਸਾਰ) ਜਿਹੜਾ ਲੇਖ ਉਸ ਦੇ ਮੱਥੇ ਉੱਤੇ ਲਿਖਿਆ ਜਾਂਦਾ ਹੈ, ਉਹੋ ਜਿਹਾ ਫਲ ਉਹ ਪ੍ਰਾਪਤ ਕਰਦਾ ਹੈ। (ਜਗਜੀਵਨ ਪੁਰਖ ਨੂੰ ਵਿਸਾਰਨ ਵਾਲੀ ਜੀਵ-ਇਸਤਰੀ ਦੀ) ਸਾਰੀ ਜ਼ਿੰਦਗੀ ਪਛੁਤਾਵਿਆਂ ਵਿਚ ਹੀ ਗੁਜ਼ਰਦੀ ਹੈ, ਉਹ ਜਗਤ ਤੋਂ ਟੁੱਟੇ ਹੋਏ ਦਿਲ ਨਾਲ ਹੀ ਤੁਰ ਪੈਂਦੀ ਹੈ।

ਜਿਨ੍ਹਾਂ ਬੰਦਿਆਂ ਨੂੰ ਗੁਰੂ ਮਿਲ ਪੈਂਦਾ ਹੈ, ਉਹ ਪਰਮਾਤਮਾ ਦੀ ਹਜ਼ੂਰੀ ਵਿਚ ਸੁਰਖ਼ਰੂ ਹੁੰਦੇ ਹਨ (ਆਦਰ-ਮਾਣ ਪਾਉਂਦੇ ਹਨ)।

ਹੇ ਪ੍ਰਭੂ! (ਤੇਰੇ ਅੱਗੇ) ਨਾਨਕ ਦੀ ਬੇਨਤੀ ਹੈ, ਆਪਣੀ ਮਿਹਰ ਕਰ, (ਮੇਰੇ ਮਨ ਵਿਚ) ਤੇਰੇ ਦਰਸ਼ਨ ਦੀ ਤਾਂਘ ਬਣੀ ਰਹੇ, (ਕਿਉਂਕਿ) ਹੇ ਪ੍ਰਭੂ! ਤੈਥੋਂ ਬਿਨਾਂ ਮੇਰਾ ਕੋਈ ਹੋਰ ਆਸਰਾ ਨਹੀਂ ਹੈ।

ਜਿਸ ਮਨੁੱਖ ਦੇ ਮਨ ਵਿਚ ਪ੍ਰਭੂ ਦੇ ਚਰਨਾਂ ਦਾ ਨਿਵਾਸ ਬਣਿਆ ਰਹੇ, ਉਸ ਨੂੰ (ਤਪਦਾ) ਹਾੜ (ਭੀ) ਸੁਹਾਵਣਾ ਜਾਪਦਾ ਹੈ (ਉਸ ਨੂੰ ਦੁਨੀਆਂ ਦੇ ਦੁੱਖ-ਕਲੇਸ਼ ਭੀ ਦੁਖੀ ਨਹੀਂ ਕਰ ਸਕਦੇ)॥੫॥



*ਸੰਪਾਦਕੀ...*

# ਪੰਥਕ ਹਿੱਤਾਂ ਦੀ ਪ੍ਰਾਪਤੀ ਲਈ ਸਿਰਜੋੜਨ ਦੀ ਲੋੜ

ਸਿੱਖ ਧਰਮ *'ਸਭੇ ਸਾਝੀਵਾਲ ਸਦਾਇਨਿ ਤੂੰ ਕਿਸੈ ਨ ਦਿਸਹਿ ਬਾਹਰਾ ਜੀਉ'* ਦੀ ਰੌਸ਼ਨੀ ਵਿਚ ਪੂਰੀ ਦੁਨੀਆਂ ਨੂੰ ਪ੍ਰਭਾਵਿਤ ਕਰਦਾ ਹੈ ਅਤੇ *'ਹੋਇ ਇਕਤ੍ਰ ਮਿਲਹੁ ਮੇਰੇ ਭਾਈ ਦੁਬਿਧਾ ਦੂਰਿ ਕਰਹੁ ਲਿਵ ਲਾਇ'* ਦੇ ਸਿਧਾਂਤ 'ਤੇ ਪਹਿਰਾ ਦਿੰਦਾ ਹੋਇਆ ਇਹ ਜ਼ਰੂਰੀ ਸਮਝਦਾ ਹੈ ਕਿ ਸਿੱਖ ਨੇ ਸਿੱਖ ਜਗਤ ਨੂੰ ਨਾਲ ਲੈ ਕੇ ਚੱਲਣਾ ਹੈ। ਕਿਉਂਕਿ ਸਿੱਖ 'ਗ੍ਰੰਥ' ਦੇ ਗੁਰੂ ਤੱਤ੍ਵ ਦੀ ਤਾਬਿਆ ਚੱਲਦਾ ਹੋਇਆ ਤੇ ਜੁਗਤ ਨੂੰ 'ਜੋਤਿ' ਦੇ ਚਾਨਣੇ ਵਿਚ ਵਰਤਦਾ ਆਇਆ ਹੈ। ਇਸੇ ਰੌਸ਼ਨੀ ਵਿਚ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਨੂੰ ਆਦੇਸ਼ ਕੀਤਾ ਕਿ ਸਜ਼ਾ ਪੂਰੀ ਕਰ ਚੁੱਕੇ ਬੰਦੀ ਸਿੰਘਾਂ ਨੂੰ ਰਿਹਾਅ ਕਰਵਾਉਣ ਲਈ ਯੋਗ ਉਪਰਾਲੇ ਕਰਨ ਹਿਤ ਪੰਥਕ ਇਕੱਤਰਤਾ ਬੁਲਾਈ ਜਾਵੇ।

ਜਿਸ ਤਹਿਤ ਸ਼੍ਰੋਮਣੀ ਕਮੇਟੀ ਵੱਲੋਂ ਮਿਤੀ ੦੯/੦੫/੨੦੨੨ ਨੂੰ ਪੰਥਕ ਇਕੱਠ ਬੁਲਾਇਆ ਗਿਆ। ਵੱਖ-ਵੱਖ ਸਿੱਖ ਜਥੇਬੰਦੀਆਂ ਤੇ ਸੰਪਰਦਾਵਾਂ ਆਪਸੀ ਭੇਦ-ਭਾਵ ਭੁਲਾ ਕੇ ਬੰਦੀ ਸਿੰਘਾਂ ਦੀ ਰਿਹਾਈ ਲਈ ਸੱਦੇ ਗਏ ਇਸ ਪੰਥਕ ਇਕੱਠ ਵਿਚ ਸ਼ਾਮਲ ਹੋਈਆਂ। ਸਿੱਖ ਜਥੇਬੰਦੀਆਂ, ਸਿੱਖ ਸੰਪਰਦਾਵਾਂ, ਸੰਤ ਸਮਾਜ ਤੇ ਹੋਰ ਸਿੱਖ ਸੰਸਥਾਵਾਂ ਦੇ ਨੁਮਾਇੰਦਿਆਂ ਨੇ ਇਹ ਸਾਫ ਕਰ ਦਿੱਤਾ ਕਿ ਸਿੱਖ ਵਿਅਕਤੀਗਤ ਜਾਂ ਸੰਸਥਾਗਤ ਰੂਪ ਵਿਚ ਭਾਵੇਂ ਵੱਖਰੇ ਕਾਰਜ ਕਰਦੇ ਹੋਣ ਪਰ ਉਹ ਸਿੱਖ ਸਿਧਾਂਤਾਂ, ਪੰਥਕ ਮਸਲਿਆਂ ਜਾਂ ਸਿੱਖ ਹਿੱਤਾਂ ਲਈ ਕਦੇ ਵੀ ਵੱਖ ਨਹੀਂ ਹਨ। ਬੰਦੀ ਸਿੰਘਾਂ ਦੀ ਰਿਹਾਈ ਲਈ ਅਤੇ ਬੇਦੋਸ਼ੇ ਸਿੱਖਾਂ ਉਪਰ ਕੀਤੇ ਪਰਚਿਆਂ ਨੂੰ ਰੱਦ ਕਰਵਾਉਣ ਲਈ ਲੰਬੇ ਸਮੇਂ ਤੋਂ ਸਿੱਖਾਂ ਵੱਲੋਂ ਵਿਅਕਤੀਗਤ ਜਾਂ ਸੰਸਥਾਗਤ ਰੂਪ ਵਿਚ ਨਿੱਜੀ ਤੌਰ 'ਤੇ ਸੰਘਰਸ਼ ਕੀਤਾ ਜਾ ਰਿਹਾ ਹੈ। ਕਾਨੂੰਨ ਵੱਲੋਂ ਭਾਵੇਂ ਉਨ੍ਹਾਂ ਨੂੰ ਕੁਝ ਰਾਹਤ ਮਿਲੀ ਪਰ ਕੇਂਦਰ ਜਾਂ ਸੂਬਾ ਸਰਕਾਰਾਂ ਨੇ ਇਨ੍ਹਾਂ ਦੀ ਕੋਈ ਪੇਸ਼ ਨਹੀਂ ਜਾਣ ਦਿੱਤੀ, ਜਿਸ ਕਰਕੇ ਇਨ੍ਹਾਂ ਨੂੰ ਹਮੇਸ਼ਾ ਨਿਰਾਸ਼ਾ ਹੀ ਮਿਲੀ। ਹੁਣ ਸਿੱਖਾਂ ਨੂੰ ਇਕਜੁੱਟ ਹੋ ਕੇ ਠੋਸ ਉਪਰਾਲੇ ਕਰਨ ਦੀ ਲੋੜ ਹੈ।

ਇਸ ਪੰਥਕ ਇਕੱਤਰਤਾ ਵਿਚ ਸਮੂਹ ਧਾਰਮਿਕ, ਰਾਜਸੀ ਤੇ ਸਮਾਜਿਕ ਜਥੇਬੰਦੀਆਂ ਨੇ ਇਕਜੁੱਟਤਾ ਦਾ ਪ੍ਰਗਟਾਵਾ ਕਰਦਿਆਂ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੇ ਜਾਣ ਵਾਲੇ ਭਵਿੱਖੀ ਯਤਨਾਂ ਅਤੇ ਆਰੰਭੇ ਜਾਣ ਵਾਲੇ ਹਰ ਸੰਘਰਸ਼ ਵਿਚ ਮੋਹਰੀ ਹੋ ਕੇ ਸਾਥ ਦੇਣ ਦੀ ਵਚਨਬੱਧਤਾ ਪ੍ਰਗਟਾਈ। ਇਕੱਤਰਤਾ ਦੌਰਾਨ ਇੱਕ ਸਾਂਝੀ ਕਮੇਟੀ ਸਥਾਪਤ ਕਰਨ, ਦੇਸ਼ ਦੇ ਰਾਸ਼ਟਰਪਤੀ, ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਸਮੇਤ ਵੱਖ-ਵੱਖ ਸੂਬਿਆਂ ਦੇ ਮੁੱਖ ਮੰਤਰੀਆਂ ਅਤੇ ਰਾਜਪਾਲਾਂ ਨੂੰ ਮਿਲਣ ਅਤੇ ਲੋੜ ਪੈਣ 'ਤੇ ਕਰੜਾ ਸੰਘਰਸ਼ ਵਿੱਢਣ 'ਤੇ ਸਹਿਮਤੀ ਪ੍ਰਗਟ ਕੀਤੀ ਗਈ। ਇਸ ਦੇ ਨਾਲ ਹੀ ਦੇਸ਼ ਦੀ ਪਾਰਲੀਮੈਂਟ ਦੇ ਸਿੱਖ ਮੈਂਬਰਾਂ ਭਾਵੇਂ ਉਹ ਕਿਸੇ ਵੀ ਪਾਰਟੀ ਨਾਲ ਸਬੰਧਤ ਹੋਣ, ਨੂੰ ਪਾਰਲੀਮੈਂਟ ਦੇ ਦੋਹਾਂ ਸਦਨਾਂ ਵਿਚ ਬੰਦੀ ਸਿੰਘਾਂ ਦੀ ਰਿਹਾਈ ਲਈ ਅਵਾਜ਼ ਬੁਲੰਦ ਕਰਨ ਦੀ ਅਪੀਲ ਕੀਤੀ ਗਈ। ਇਹ ਵੀ ਕਿਹਾ ਗਿਆ ਕਿ ਸਿੱਖ ਮੈਂਬਰ ਪਾਰਲੀਮੈਂਟ ਇਨਸਾਫ ਪਸੰਦ ਅਤੇ ਮਨੁੱਖੀ ਅਧਿਕਾਰਾਂ ਦੀ ਗੱਲ ਕਰਨ ਵਾਲੇ ਪਾਰਲੀਮੈਂਟ ਦੇ ਹੋਰ ਮੈਂਬਰਾਂ ਨੂੰ ਵੀ ਇਸ ਮਾਮਲੇ ਵਿਚ ਆਪਣੇ ਨਾਲ ਲੈਣ। ਇਕੱਤਰਤਾ ਦੌਰਾਨ ਅਗਲੀ ਰੂਪ-ਰੇਖਾ ਉਲੀਕਣ ਲਈ ਇੱਕ ਕਮੇਟੀ ਗਠਨ ਕਰਨ ਦੇ ਅਧਿਕਾਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਨੂੰ ਸੌਂਪੇ ਗਏ ਸਨ, ਜਿਸ ਤਹਿਤ ਸ਼੍ਰੋਮਣੀ ਕਮੇਟੀ ਪ੍ਰਧਾਨ ਵੱਲੋਂ ਉੱਚ ਤਾਕਤੀ ੧੧ ਮੈਂਬਰੀ ਕਮੇਟੀ ਗਠਿਤ ਕੀਤੀ ਗਈ ਹੈ।

ਦੇਸ਼ ਦੀ ਅਜ਼ਾਦੀ ਤੋਂ ਬਾਅਦ ਭਾਰਤ ਦੇ ਇਤਿਹਾਸ ਵਿਚ ਸਾਕਾ ਨੀਲਾ ਤਾਰਾ ਇੱਕ ਅਜਿਹੀ ਘਟਨਾ ਹੈ ਜਿਸ ਵਿਚ ਪਹਿਲੀ ਵਾਰ ਭਾਰਤੀ ਫ਼ੌਜ ਨੇ ਸਿੱਖਾਂ ਦੇ ਰੂਹਾਨੀ ਕੇਂਦਰ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਸ੍ਰੀ ਦਰਬਾਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਉਪਰ ਜੂਨ ੧੯੮੪ ਨੂੰ ਟੈਂਕਾਂ, ਤੋਪਾਂ ਆਦਿ ਨਾਲ ਹਮਲਾ ਕੀਤਾ। ਭਾਰਤ ਦੀ ਕਾਂਗਰਸ ਸਰਕਾਰ ਨੇ ਇਸ ਹਮਲੇ ਵਿਚ ਸਭ ਤੋਂ ਵੱਧ ਫੌਜੀ ਤਾਕਤ ਵਰਤੀ ਅਤੇ ਇਸ ਸਾਕੇ ਵਿਚ ਹਜ਼ਾਰਾਂ ਬੇਦੋਸ਼ੇ ਸ਼ਰਧਾਲੂਆਂ ਨੂੰ ਗੋਲੀਆਂ ਨਾਲ ਮਾਰ ਮੁਕਾਇਆ। ਪੰਜਾਬ ਦੀ ਧਰਤੀ 'ਤੇ ਵਾਪਰੀ ਇਸ ਘਟਨਾ ਤੋਂ ਬਾਅਦ ਨਵੰਬਰ ੧੯੮੪ ਵਿਚ ਦਿੱਲੀ ਵਿਚ ਸਿੱਖ ਕਤਲੇਆਮ ਹੋਇਆ ਤੇ ਫਿਰ ਪੰਜਾਬ ਦੇ ਬਹੁਤ ਸਾਰੇ ਗੁਰਦੁਆਰਾ ਸਾਹਿਬਾਨਾਂ ਨੂੰ ਆਪਣੀ ਲਪੇਟ ਵਿਚ ਲੈ ਲਿਆ ਤੇ ਸਿੱਖ ਨੌਜੁਆਨਾਂ, ਬਜ਼ੁਰਗਾਂ, ਪੁਰਸ਼-ਇਸਤਰੀਆਂ ਦੇ ਖੂਨ ਦੀ ਹੋਲੀ ਖੇਡ ਕੇ ਹਜ਼ਾਰਾਂ ਸਿੱਖਾਂ ਨੂੰ ਕਤਲ ਕਰ ਦਿੱਤਾ ਗਿਆ। ਇਸ ਵਿਚ ਹੋਏ ਸਿੱਖਾਂ ਦੇ ਉਜਾੜੇ ਦੀ ਦਾਸਤਾਨ ਸਿੱਖਾਂ ਨੂੰ ਹਮੇਸ਼ਾ ਯਾਦ ਆਉਂਦੀ ਰਹੇਗੀ ਤੇ ਭਾਰਤੀ ਕਾਂਗਰਸ ਸਰਕਾਰ ਦੇ ਇਸ ਕਾਰੇ ਨੂੰ ਰਹਿੰਦੀ ਦੁਨੀਆਂ ਤਕ ਲਾਹਨਤਾਂ ਪੈਂਦੀਆਂ ਰਹਿਣਗੀਆਂ।

ਇਸ ਸਾਕੇ ਦੀ ਯਾਦ ਵਿਚ ੬ ਜੂਨ ਨੂੰ ਕਰਵਾਏ ਗਏ ਸ਼ਹੀਦੀ ਸਮਾਗਮ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਜੀ ਨੇ ਸਿੱਖ ਕੌਮ ਦੇ ਨਾਮ ਸੰਦੇਸ਼ ਦਿੰਦਿਆਂ ਕਿਹਾ ਕਿ ਸਿੱਖ ਬੱਚਿਆਂ ਨੂੰ ਪ੍ਰੰਪਰਾਵਾਦੀ ਸ਼ਸਤਰਾਂ ਦੇ ਨਾਲ-ਨਾਲ ਆਧੁਨਿਕ ਸ਼ਸਤਰਾਂ ਦੀ ਵੀ ਟ੍ਰੇਨਿੰਗ ਦੇਣੀ ਚਾਹੀਦੀ ਹੈ, ਜਿਸ ਲਈ ਸ਼ੂਟਿੰਗ ਰੇਂਜਾਂ ਵੀ ਸਥਾਪਤ ਕਰਨ ਵਿਚ ਕੋਈ ਗੁਰੇਜ਼ ਨਹੀਂ। ਭਾਰਤ ਅੰਦਰ ਸਰਕਾਰ ਵੱਲੋਂ ਕੀਤੀ ਗਈ ਸਿੱਖ ਨਸਲਕੁਸ਼ੀ ਅਤੇ ਸਿੱਖਾਂ ਨਾਲ ਹੁੰਦੀਆਂ ਧੱਕੇਸ਼ਾਹੀਆਂ ਨੇ ਸਿੱਖ ਕੌਮ ਨੂੰ ਗ਼ੁਲਾਮ ਹੋਣ ਦਾ ਅਹਿਸਾਸ ਕਰਵਾਇਆ ਹੈ। ਇਸ ਲਈ ਇਹ ਸਪੱਸ਼ਟ ਹੈ ਕਿ ਜਥੇਦਾਰ ਸਾਹਿਬ ਦਾ ਇਹ ਬਿਆਨ ਭਾਰਤ ਅੰਦਰ ਸਿੱਖਾਂ ਉਪਰ ਹੁੰਦੇ ਜ਼ੁਲਮਾਂ ਦੇ ਮੱਦੇਨਜ਼ਰ ਆਇਆ ਹੈ ਤਾਂ ਜੋ ਸਿੱਖ ਆਪਣੀ ਸੁਰੱਖਿਆ ਆਪ ਕਰ ਸਕਣ। ਸਿੱਖ ਇੱਕ ਮਾਰਸ਼ਲ ਕੌਮ ਹੈ ਅਤੇ ਸ਼ਸਤਰ ਸਿੱਖ ਕੌਮ ਦਾ ਅਨਿੱਖੜਵਾਂ ਅੰਗ ਹਨ। ਜਥੇਦਾਰ ਸਾਹਿਬ ਦੇ ਬਿਆਨ ਵਿਚ ਜਿੱਥੇ ਕੌਮੀ ਦਰਦ ਸਾਫ ਝਲਕਦਾ ਹੈ, ਉਥੇ ਹੀ ਉਨ੍ਹਾਂ ਨੇ ਸਿੱਖ ਕੌਮ ਨੂੰ ਸ਼ਸਤਰਧਾਰੀ ਹੋ ਕੇ ਜੀਵਨ ਜਿਉਣ ਦਾ ਸਿੱਖੀ ਸਿਧਾਂਤ ਦ੍ਰਿੜ੍ਹ ਕਰਵਾਇਆ ਹੈ। ਇਸ ਤੋਂ ਇਲਾਵਾ ਜਥੇਦਾਰ ਸਾਹਿਬ ਨੇ ਸਿੱਖ ਬੱਚਿਆਂ ਨੂੰ ਉਚ-ਪੱਧਰੀ ਵਿਦਿਆ ਪ੍ਰਾਪਤ ਕਰਕੇ ਸੰਸਾਰ ਦੇ ਉੱਚ ਅਹੁਦਿਆਂ ਤਕ ਪਹੁੰਚਣ ਲਈ ਕਿਹਾ ਗਿਆ ਹੈ ਜੋ ਕੌਮ ਲਈ ਬਹੁ-ਹਿਤਕਾਰੀ ਸਾਬਤ ਹੋਵੇਗਾ। ਅੱਜ ਸਿੱਖ ਕੌਮ ਉਪਰ ਚਹੁੰ-ਤਰਫੀ ਹਮਲੇ ਕੀਤੇ ਜਾ ਰਹੇ ਹਨ। ਇਸ ਲਈ ਕੌਮ ਨੂੰ *'ਸ਼ਸਤ੍ਰਨ ਕੇ ਅਧੀਨ ਹੈ ਰਾਜ'* ਵਾਲੇ ਧਰਮ-ਰੱਖਿਅਕ ਸਿਧਾਂਤ ਵੱਲ ਮੁੜਨਾ ਚਾਹੀਦਾ ਹੈ ਤਾਂ ਜੋ ਸਿੱਖ ਜਿੱਥੇ ਆਤਮ-ਰੱਖਿਆ ਕਰ ਸਕਣ, ਉਥੇ ਹੀ ਆਪਣੇ ਧਰਮ ਗ੍ਰੰਥਾਂ, ਧਰਮ ਅਸਥਾਨਾਂ ਅਤੇ ਸਿੱਖੀ ਸਿਧਾਂਤਾਂ ਦੀ ਰੱਖਿਆ ਕਰ ਸਕਣ।



# ਸ੍ਰੀ ਗੁਰੂ ਅਰਜਨ ਦੇਵ ਜੀ ਦੀ ਲਾਸਾਨੀ ਸ਼ਹੀਦੀ ਦੇ ਸਿੱਟੇ

*-ਡਾ. ਸੁਰਜੀਤ ਸਿੰਘ**

ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਲਾਸਾਨੀ ਸ਼ਹੀਦੀ ਪਹਿਲੇ ਪਾਤਸ਼ਾਹ ਵੱਲੋਂ ਚਲਾਈ ਹੋਈ ਸਿੱਖੀ ਲਹਿਰ ਵਿਚ ਇਕ ਕ੍ਰਾਂਤੀ ਵਜੋਂ ਸਿੱਧ ਹੋਈ। ਉਨ੍ਹਾਂ ਦੇ ਮਹਾਂਬਲੀ ਯੋਧੇ ਅਤੇ ਪਰਉਪਕਾਰੀ ਸਪੁੱਤਰ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਨੇ ਛੇਵੇਂ ਪਾਤਸ਼ਾਹ ਦੇ ਰੂਪ ਵਿਚ ਗੁਰਗੱਦੀ 'ਤੇ ਬਿਰਾਜਮਾਨ ਹੁੰਦਿਆਂ ਹੀ ਸਮੇਂ ਦੀ ਨਜ਼ਾਕਤ ਨੂੰ ਪਛਾਣਦੇ ਹੋਏ ਦੋ ਤਲਵਾਰਾਂ ਧਾਰਨ ਕਰ ਲਈਆਂ- ਇਕ ਪੀਰੀ ਅਤੇ ਦੂਜੀ ਮੀਰੀ ਦੀ। ਉਨ੍ਹਾਂ ਵੱਲੋਂ ਹੁਣ ਸਿੱਖਾਂ ਨੂੰ ਨਵਾਂ ਆਦੇਸ਼ ਜਾਰੀ ਕੀਤਾ ਗਿਆ, "ਅੱਗੇ ਤੋਂ ਸਿੱਖ ਮਾਇਕ ਭੇਟਾ ਦੇ ਨਾਲ ਚੰਗੇ ਘੋੜੇ ਅਤੇ ਵਧੀਆ ਸ਼ਸਤਰ ਵੀ ਲਿਆਇਆ ਕਰਨ। ਜਿਹੜਾ ਸਿੱਖ ਵਧੀਆ ਘੋੜਾ ਅਤੇ ਚੰਗਾ ਸ਼ਸਤਰ ਭੇਟਾ ਕਰੇਗਾ, ਉਸ 'ਤੇ ਮੇਰੀ ਖਾਸ ਪ੍ਰਸੰਨਤਾ ਹੋਵੇਗੀ।" ਸੋ ਮਾਇਆ ਅਤੇ ਹੋਰ ਲੋੜੀਂਦੇ ਪਦਾਰਥਾਂ ਦੇ ਨਾਲ ਸ਼ਸਤਰ ਅਤੇ ਘੋੜੇ ਵੀ ਭੇਟਾ ਵਜੋਂ ਗੁਰੂ-ਘਰ ਵਿਖੇ ਪਹੁੰਚਣ ਲੱਗੇ। ਚੜ੍ਹਦੀ ਕਲਾ ਦੇ ਜੀਵਨ ਲਈ ਨਰੋਏ ਦਿਮਾਗ ਅਤੇ ਰਿਸ਼ਟ-ਪੁਸ਼ਟ ਸਰੀਰ ਦਾ ਹੋਣਾ ਅਤੀ ਲੋੜੀਂਦਾ ਹੈ। ਸੋ ਸਰੀਰਕ ਬਲ ਅਤੇ ਸ਼ਸਤਰ ਵਿੱਦਿਆ ਲਈ ਯੋਗ ਸਿਖਲਾਈ ਦੇ ਪ੍ਰਬੰਧ ਹੋਣ ਲੱਗੇ। ਘੋੜ ਸਵਾਰੀ, ਤੀਰ ਅੰਦਾਜ਼ੀ, ਗਤਕਾ, ਨੇਜ਼ੇਬਾਜ਼ੀ ਆਦਿ ਦੀ ਸਿਖਲਾਈ ਲਈ ਕੇਂਦਰਾਂ ਦੀ ਸਥਾਪਨਾ ਕਰ ਕੇ ਹਰ ਪੱਖ ਤੋਂ ਨਿਪੁੰਨ ਸੂਰਮਿਆਂ ਨੂੰ ਤਾਇਨਾਤ ਕਰ ਦਿੱਤਾ ਗਿਆ। ਸਰੀਰਕ ਬਲ ਵਧਾਉਣ ਲਈ ਦੌੜਾਂ, ਛਾਲਾਂ ਅਤੇ ਹੋਰ ਪੇਂਡੂ ਖੇਡਾਂ ਲਈ ਯੋਗ ਪ੍ਰਬੰਧ ਕੀਤੇ ਗਏ। ਕੁਸ਼ਤੀਆਂ ਲਈ ਅਲੱਗ ਮੱਲ ਅਖਾੜੇ ਹੋਂਦ ਵਿਚ ਆ ਗਏ।

ਸਿੱਖਾਂ ਵਿਚ ਜੋਸ਼ ਪੈਦਾ ਕਰਨ ਲਈ ਰੱਬੀ ਬਾਣੀ ਦੇ ਕੀਰਤਨ ਦੇ ਨਾਲ-ਨਾਲ ਢਾਡੀ ਵਾਰਾਂ ਸੁਣਾਉਣ ਦਾ ਸਿਲਸਿਲਾ ਵੀ ਚਾਲੂ ਹੋ ਗਿਆ। ਅਕਾਲ ਤਖ਼ਤ ਸਾਹਿਬ ਦੀ ਸਥਾਪਨਾ ਕੀਤੀ ਗਈ, ਉਹ ਵੀ ਸ੍ਰੀ ਹਰਿਮੰਦਰ ਸਾਹਿਬ ਦੇ ਸਾਹਮਣੇ, ਮਾਨੋ ਭਗਤੀ ਅਤੇ ਸ਼ਕਤੀ ਦਾ ਸੁਮੇਲ ਹੋ ਗਿਆ। ਸ੍ਰੀ ਹਰਿਮੰਦਰ ਸਾਹਿਬ ਵਿਖੇ ਰੱਬੀ ਬਾਣੀ ਦੀਆਂ ਸੰਗੀਤਮਈ ਧੁਨਾਂ ਉਠਦੀਆਂ ਅਤੇ ਦੂਜੇ ਪਾਸੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਯੋਧਿਆਂ ਅਤੇ ਸੂਰਮਿਆਂ ਦੀਆਂ ਵਾਰਾਂ ਸਿੱਖਾਂ ਦਾ ਲਹੂ ਗਰਮਾਉਣ ਲੱਗੀਆਂ। ਪ੍ਰਭੂਤਾ ਦੇ ਪ੍ਰਤੀਕ ਨਗਾਰੇ ਵੱਜਣੇ ਆਰੰਭ ਹੋ ਗਏ।

ਉਪਰੋਕਤ ਵੀਚਾਰਾਂ ਦੀ ਪੁਸ਼ਟੀ ਕਰਦਾ ਹੋਇਆ ਪ੍ਰਸਿੱਧ ਇਤਿਹਾਸਕਾਰ ਲਤੀਫ ਇਵੇਂ ਬਿਆਨ ਕਰਦਾ ਹੈ, "ਗੁਰੂ ਅਰਜਨ ਦੇਵ ਜੀ ਦੀ ਸ਼ਹੀਦੀ ਨੇ ਇਕ ਅਜਿਹਾ ਪਲਟਾ ਲਿਆਂਦਾ ਕਿ ਸਿੱਖ ਇਕ ਨਵੇਂ ਤੇ ਅਨੋਖੇ ਢੰਗ ਨਾਲ ਜਥੇਬੰਦ ਹੋਣ ਲੱਗ ਪਏ ਜਿਹਾ ਕਿ ਉਨ੍ਹਾਂ ਦੇ ਸਾਹਿਬਜ਼ਾਦੇ (ਸ੍ਰੀ ਗੁਰੂ) ਹਰਿਗੋਬਿੰਦ ਜੀ ਨੂੰ ਗੁਰਗੱਦੀ 'ਤੇ ਸੁਸ਼ੋਭਿਤ ਹੋਣ ਸਮੇਂ ਦੋ ਤਲਵਾਰਾਂ, ਇਕ ਸ਼ਕਤੀ ਤੇ ਇਕ ਭਗਤੀ ਦੀ ਪਹਿਨਾਈਆਂ ਗਈਆਂ।

ਬਹੁਤ ਸਾਰੇ ਇਤਿਹਾਸਕਾਰ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਮਾਣ-ਮੱਤੀ ਸ਼ਹਾਦਤ ਨੂੰ ਸਿੱਖ ਲਹਿਰ

---

**ਮੁੱਖ ਖੇਤੀਬਾੜੀ ਅਫ਼ਸਰ (ਰਿਟਾ.), ਬਾਬਾ ਬਕਾਲਾ ਸਾਹਿਬ, ਜ਼ਿਲ੍ਹਾ ਅੰਮ੍ਰਿਤਸਰ ਸਾਹਿਬ।*

ਦਾ ਇਕ ਅਹਿਮ ਮੋੜ ਮੰਨਦੇ ਹਨ।

ਇਤਿਹਾਸਕਾਰ ਹਰੀ ਰਾਮ ਗੁਪਤਾ ਲਿਖਦਾ ਹੈ, "ਹੁਣ ਸਿੱਖਾਂ ਨੇ ਸਰਕਾਰ ਦੇ ਕੇਂਦਰ ਦੇ ਤੌਰ 'ਤੇ ਦਿੱਲੀ ਵੱਲ ਵੇਖਣਾ ਬੰਦ ਕਰ ਦਿੱਤਾ। ਉਹ ਅੰਮ੍ਰਿਤਸਰ ਨੂੰ ਕੇਂਦਰ ਅਤੇ ਛੇਵੇਂ ਪਾਤਸ਼ਾਹ ਨੂੰ ਮੁਗ਼ਲ ਸ਼ਹਿਨਸ਼ਾਹ ਦੇ ਟਾਕਰੇ ਸੱਚਾ ਪਾਤਸ਼ਾਹ ਸਮਝਦੇ ਸਨ। ਇਨ੍ਹਾਂ ਵੀਚਾਰਾਂ ਦੀ ਪੁਸ਼ਟੀ ਸਿੱਖ ਇਤਿਹਾਸ ਇਵੇਂ ਕਰਦਾ ਹੈ:

ਗਵਾਲੀਅਰ ਦੇ ਕਿਲ੍ਹੇ 'ਚੋਂ ਰਿਹਾਅ ਹੋ ਕੇ 'ਬੰਦੀ ਛੋੜ' ਪਾਤਸ਼ਾਹ ਨੇ ਜਦ ਪੰਜਾਬ ਆਉਣ ਦਾ ਫੈਸਲਾ ਲਿਆ ਤਾਂ ਜਹਾਂਗੀਰ ਨੇ ਵੀ ਕਿਸੇ ਮਸਲਤ ਤਹਿਤ ਛੇਵੇਂ ਪਾਤਸ਼ਾਹ ਜੀ ਦੇ ਕਾਫਲੇ ਨਾਲ ਹੀ ਆਉਣ ਦਾ ਪ੍ਰੋਗਰਾਮ ਉਲੀਕ ਲਿਆ।

ਇਕ ਜਗ੍ਹਾ ਠਹਿਰਨ ਸਮੇਂ ਜਦ ਸਤਿਗੁਰੂ ਹਰਿਗੋਬਿੰਦ ਸਾਹਿਬ ਅਤੇ ਜਹਾਂਗੀਰ ਬਾਦਸ਼ਾਹ ਆਪਣੇ-ਆਪਣੇ ਵੱਖ-ਵੱਖ ਕੈਂਪਾਂ 'ਚ ਬਿਰਾਜਮਾਨ ਸਨ, ਇਕ ਗਰੀਬ ਸਿੱਖ ਘਾਹੀ ਨੂੰ ਸਤਿਗੁਰਾਂ ਦੇ ਆਉਣ ਦਾ ਪਤਾ ਲੱਗਾ ਤਾਂ ਉਹ ਹੱਥ-ਮੂੰਹ ਧੋ ਕੇ ਵਾਹੋਦਾਹੀ ਭੱਜ ਉੱਠਿਆ ਪਰ ਗਲਤੀ ਨਾਲ ਜਹਾਂਗੀਰ ਦੇ ਕੈਂਪ ਵਿਚ ਜਾ ਵੜਿਆ। ਇਕ ਟਕਾ ਜਹਾਂਗੀਰ ਬਾਦਸ਼ਾਹ ਅੱਗੇ ਭੇਂਟ ਕਰ ਕੇ ਕਹਿਣ ਲੱਗਾ, "ਸੱਚੇ ਪਾਤਸ਼ਾਹ! ਇਸ ਗਰੀਬ ਘਾਹੀ ਦੀ ਇਹੋ ਭੇਟਾ ਪ੍ਰਵਾਨ ਕਰਨੀ।" ਜਦ ਉਸ ਨੂੰ ਪਤਾ ਲੱਗਾ ਕਿ ਉਹ ਤਾਂ ਜਹਾਂਗੀਰ ਬਾਦਸ਼ਾਹ ਦਾ ਕੈਂਪ ਹੈ- ਸਤਿਗੁਰਾਂ ਦਾ ਦਰਬਾਰ ਤਾਂ ਦੂਜੇ ਪਾਸੇ ਹੈ; ਗੁਰੂ ਹਰਿਗੋਬਿੰਦ ਸਾਹਿਬ ਅੱਗੇ ਨਤਮਸਤਕ ਹੋਇਆ ਅਤੇ ਉਹੋ ਟਕਾ ਭੇਟ ਕਰ ਕੇ ਆਪਣੇ ਸੱਚੇ ਪਾਤਸ਼ਾਹ ਦੇ ਬਲਿਹਾਰ ਜਾਣ ਲੱਗਾ। ਪਾਤਸ਼ਾਹ ਜੀ ਨੇ ਆਪਣਾ ਜ਼ਾਹਿਰਾ ਲਿਬਾਸ ਦੁਨਿਆਵੀ ਬਾਦਸ਼ਾਹਾਂ ਵਾਲਾ ਹੀ ਬਣਾ ਲਿਆ ਸੀ- ਸਿਰ 'ਤੇ ਕਲਗੀ, ਹੱਥ 'ਤੇ ਬਾਜ਼, ਚੂੜੀਦਾਰ ਪਜ਼ਾਮਾ, ਗਲ ਐਂਚਕਨ (ਸ਼ਸਤਰਾਂ ਸਮੇਤ), ਪਾਵਨ ਚਰਨਾਂ 'ਚ ਨੋਕਦਾਰ ਦੇਸੀ ਜੁੱਤੀ ਅਤੇ ਘੋੜ ਸਵਾਰੀ।

ਪ੍ਰਸਿੱਧ ਇਤਿਹਾਸਕਾਰ ਗਾਰਡਨ ਕਹਿੰਦਾ ਹੈ, "ਇਸ ਸ਼ਹਾਦਤ ਨੇ ਸਿੱਖਾਂ ਦੇ ਨਰਮ ਅਤੇ ਸ਼ਾਂਤ ਜਜ਼ਬਿਆਂ ਨੂੰ ਅੱਗ ਲਾ ਦਿੱਤੀ ਸੀ।"

ਏ.ਸੀ. ਬੈਨਰਜੀ ਅਨੁਸਾਰ ਗੁਰੂ ਹਰਿਗੋਬਿੰਦ ਸਾਹਿਬ ਨੇ ਨਗਾਰਾ ਵਜਾਉਣ ਦੀ ਰਸਮ ਚਾਲੂ ਕਰ ਦਿੱਤੀ ਜੋ ਕਿ ਮੁਗ਼ਲ ਸੈਨਾ ਵਿਚ ਪ੍ਰਭੂਤਾ ਦੀ ਨਿਸ਼ਾਨੀ ਸਮਝੀ ਜਾਂਦੀ ਸੀ।

ਉਪਰੋਕਤ ਤਬਦੀਲ ਹੁਣ ਸਿੱਖੀ ਲਹਿਰ ਪਹਿਲੇ ਪਾਤਸ਼ਾਹ ਜੀ ਵੱਲੋਂ ਚਲਾਈ ਹੋਈ ਲਹਿਰ ਦੇ ਉਲਟ ਹੋ ਗਈ ਸੀ ਜਾਂ ਵੱਖਰੀ ਸੀ। ਸਿੱਖ ਇਤਿਹਾਸ ਨੂੰ ਗਹਿਰੀ ਨਿਗ੍ਹਾ ਨਾਲ ਵਾਚਣ ਤੋਂ ਇਹ ਭਲੀ ਪ੍ਰਕਾਰ ਸਾਬਤ ਹੋ ਜਾਂਦਾ ਹੈ ਕਿ ਸਭ ਕੁਝ ਪਹਿਲੇ ਪਾਤਸ਼ਾਹ ਜੀ ਦੇ ਉਲੀਕੇ ਹੋਏ ਪ੍ਰੋਗਰਾਮ ਦਾ ਹਿੱਸਾ ਹੀ ਸੀ ਜੋ ਸਮੇਂ ਦੀ ਮੰਗ ਅਨੁਸਾਰ ਅਮਲ ਵਿਚ ਆਇਆ।

ਸਤਿ ਦੀ ਰੱਖਿਆ ਲਈ ਕਈ ਵੇਰ ਸਤਿਆਚਾਰੀ ਨੂੰ ਅਤਿਆਚਾਰੀ ਦੇ ਕੋਝੇ ਮਨਸੂਬਿਆਂ ਨੂੰ ਅਸਫਲ ਕਰਨ ਲਈ ਅਜਿਹਾ ਕਰਨਾ ਹੀ ਪੈਂਦਾ ਹੈ। ਸਤਿ ਤੋਂ ਬਿਨਾਂ ਸਤਾ ਸਿਰ ਦਾ ਬੋਝ ਹੀ ਬਣ ਜਾਂਦੀ ਹੈ ਪਰ ਸਤਾ ਤੋਂ ਬਿਨਾਂ ਸਤਿ ਦਾ ਬਚਾਓ ਵੀ ਔਖਾ ਹੋ ਜਾਂਦਾ ਹੈ। ਸੰਤ ਨੂੰ ਸਿਪਾਹੀ ਵੀ ਬਣਨ ਦੀ ਲੋੜ ਹੈ ਤਾਂ ਜੋ ਅਹੰਕਾਰਿਆ ਹੋਇਆ ਕੋਈ ਸੱਤਾਧਾਰੀ ਜਰਵਾਣਾ ਕਿਸੇ ਰੱਬੀ ਪਿਆਰੇ ਦੇ ਹੱਥੋਂ ਮਾਲਾ ਖੋਹਣ ਦੀ ਜ਼ੁਰਅੱਤ ਨਾ ਕਰ ਸਕੇ।

ਹਿੰਸਾ ਅਤੇ ਅਹਿੰਸਾ ਦੇ ਅਸਲੀ ਅਰਥਾਂ ਨੂੰ ਸਮਝਣਾ ਜ਼ਰੂਰੀ ਹੈ। ਇਕ ਹਲਕਾਏ ਹੋਏ ਕੁੱਤੇ ਨੂੰ ਮਾਰਨਾ ਪ੍ਰਤੱਖ ਤੌਰ 'ਤੇ ਤਾਂ ਹਿੰਸਾ ਕਰਨਾ ਦਿਖਾਈ ਦਿੰਦਾ ਹੈ ਪਰ ਕੀ ਪਤਾ ਇਸ ਹਿੰਸਾ ਪਿੱਛੇ ਕਿੰਨੀਆਂ ਕੁ ਜਾਨਾਂ ਨੂੰ ਬਚਾਉਣ ਦੀ ਅਹਿੰਸਕ ਵਿਚਾਰਧਾਰਾ ਕੰਮ ਕਰਦੀ ਹੈ? ਜਹਾਂਗੀਰ ਦੇ ਸਮੇਂ ਹਾਕਮ ਜਮਾਤ ਅਤੇ ਇਸਲਾਮੀ ਧਾਰਮਿਕ ਆਗੂਆਂ ਦੀ ਬਿਰਤੀ ਇਕ ਕੱਟੜ ਇਸਲਾਮੀ ਜਨੂੰਨ ਤਕ ਪੁੱਜ ਚੁਕੀ ਸੀ

ਜਾਂ ਇਵੇਂ ਕਹਿ ਲਈਏ ਕਿ ਉਨ੍ਹਾਂ ਦਾ ਮਜ਼੍ਹਬੀ ਜਨੂੰਨ ਇਕ ਹਲਕਾਏ ਹੋਏ ਕੁੱਤੇ ਦੀ ਨਿਆਈਂ ਹੋ ਗਿਆ ਸੀ ਜੋ ਇਸਲਾਮੀਆਂ ਤੋਂ ਬਿਨਾਂ ਹੋਰ ਸਭ ਕਿਸੇ ਨੂੰ ਵੱਢਣ ਤੋਂ ਬਿਨਾਂ ਢਿੱਲ ਨਹੀਂ ਸੀ ਵਿਖਾਉਂਦਾ। ਸੋ ਅਜਿਹੇ ਹਾਲਾਤ ਵਿਚ ਇਨਸਾਨੀਅਤ ਨੂੰ ਮਜ਼੍ਹਬੀ ਜਨੂੰਨ ਤੋਂ ਬਚਾਉਣ ਲਈ ਸ਼ਸ਼ਤਰ ਨੂੰ ਉਠਾਉਣਾ ਅਤਿ ਜ਼ਰੂਰੀ ਹੋ ਗਿਆ ਸੀ।

ਸ੍ਰੀ ਗੁਰੂ ਨਾਨਕ ਦੇਵ ਜੀ ਨੇ ਆਪਣੇ ਸਮੇਂ ਦੇ ਰਾਜਸੀ, ਸਮਾਜੀ ਅਤੇ ਧਾਰਮਿਕ ਹਾਲਾਤ ਦਾ ਗਹਿਰਾ ਵਿਸ਼ਲੇਸ਼ਣ ਕੀਤਾ ਅਤੇ ਦੂਰਅੰਦੇਸ਼ੀ ਨਾਲ ਇਹ ਅਨੁਭਵ ਕਰ ਲਿਆ ਸੀ ਕਿ ਇਕ ਡਰੇ, ਸਹਿਮੇ ਅਤੇ ਲਿਤਾੜੇ ਜਾ ਰਹੇ ਮਨੁੱਖ ਨੂੰ ਨਿਰਭੈਤਾ, ਨਿਰਵੈਰਤਾ ਆਦਿ ਗੁਣਾਂ ਦੇ ਧਾਰਨੀ 'ਪੂਰਨ ਪੁਰਖ' (ਖਾਲਸਾ) ਬਣਾਉਣ ਤਕ ਇਕ ਲੰਮਾ ਸਮਾਂ ਅਤੇ ਪੜਾਅਵਾਰ ਯੋਜਨਾਬੱਧ ਕਾਰਜ ਦਰਕਾਰ ਸਨ। ਆਪ ਸੰਸਾਰ ਦੇ ਪਹਿਲੇ ਅਵਤਾਰੀ ਪੁਰਸ਼ ਸਨ ਜਿਨ੍ਹਾਂ ਨੇ ਮਨੁੱਖ ਨੂੰ ਸਭ ਤੋਂ ਪਹਿਲਾਂ ਮੌਤ ਵਰਗੀ ਅਟੱਲ ਸਚਿਆਈ ਨੂੰ ਕਬੂਲਣ ਲਈ ਵੰਗਾਰ ਦਿੱਤੀ ਤਾਂ ਜੋ ਕੇਵਲ ਜੀਵਨ ਦੀ ਲਾਲਸਾ ਨੂੰ ਤਿਆਗ ਕੇ ਇਕ ਭੈਰਹਿਤ ਮਨੁੱਖੀ ਸਮਾਜ ਦੀ ਸਿਰਜਨਾ ਕੀਤੀ ਜਾ ਸਕੇ। ਆਪ ਜੀ ਦੇ ਪਾਵਨ ਬਚਨ ਹਨ:

*ਪਹਿਲਾ ਮਰਣੁ ਕਬੂਲਿ ਜੀਵਣ ਕੀ ਛਡਿ ਆਸ॥*
*ਹੋਹੁ ਸਭਨਾ ਕੀ ਰੇਣੁਕਾ ਤਉ ਆਉ ਹਮਾਰੈ ਪਾਸਿ॥ (ਪੰਨਾ ੧੧੦੨)*

ਅਤੇ

*ਜਉ ਤਉ ਪ੍ਰੇਮ ਖੇਲਣ ਕਾ ਚਾਉ॥*
*ਸਿਰੁ ਧਰਿ ਤਲੀ ਗਲੀ ਮੇਰੀ ਆਉ॥*
*ਇਤੁ ਮਾਰਗਿ ਪੈਰੁ ਧਰੀਜੈ॥*
*ਸਿਰੁ ਦੀਜੈ ਕਾਣਿ ਨ ਕੀਜੈ॥ (ਪੰਨਾ ੧੪੧੨)*

ਸ੍ਰੀ ਗੁਰੂ ਨਾਨਕ ਦੇਵ ਜੀ ਦੀ ਉਪਰੋਕਤ ਵਿਚਾਰਧਾਰਾ ਅਨੁਸਾਰ ਛੇਵੇਂ ਅਤੇ ਦਸਵੇਂ ਪਾਤਸ਼ਾਹ ਜੀ ਨੇ ਹਥਿਆਰ ਚੁੱਕੇ ਸਨ। ਇਹ ਨੋਟ ਕਰਨ ਵਾਲੀ ਗੱਲ ਹੈ ਕਿ ਮਹਾਂਰਾਸ਼ਟਰ ਦੇ ਉੱਘੇ ਸੰਤ ਰਾਮਦਾਸ ਗੁਰੂ ਹਰਿਗੋਬਿੰਦ ਸਾਹਿਬ ਤੋਂ ਪ੍ਰਭਾਵਤ ਹੋ ਕੇ ਹੀ ਸ਼ਿਵਾ ਜੀ ਮਰਹੱਟਾ ਨੂੰ ਹਥਿਆਰਬੰਦ ਸੰਘਰਸ਼ ਲਈ ਪ੍ਰੇਰਤ ਕਰ ਸਕੇ ਸਨ। ਗੁਰੂ ਹਰਿਗੋਬਿੰਦ ਜੀ ਨੇ ਹਥਿਆਰਾਂ ਨੂੰ ਗਰੀਬ ਦੀ ਰੱਖਿਆ ਅਤੇ ਜ਼ਾਲਮ ਦੀ ਭੱਖਿਆ ਦਰਸਾਇਆ ਸੀ। ਭਾਰਤ ਦੇ ਇਤਿਹਾਸ ਦੇ ਗਹਿਰ ਗੰਭੀਰ ਪਾਠਕ ਇਹ ਭਲੀ ਪ੍ਰਕਾਰ ਜਾਣਦੇ ਹਨ ਕਿ ਮਹਾਰਾਸ਼ਟਰ ਵਿਖੇ ਮਰਹੱਟਿਆਂ ਵੱਲੋਂ ਅਤੇ ਪੰਜਾਬ ਵਿਖੇ ਪੰਜਾਬੀਆਂ (ਖਾਸ ਕਰ ਸਿੱਖਾਂ) ਵੱਲੋਂ ਚਲਾਏ ਗਏ ਹਥਿਆਰਬੰਦ ਸੰਘਰਸ਼ਾਂ ਨੇ ਬਦੇਸ਼ੀ ਹਕੂਮਤ ਦੇ ਨੱਕ 'ਚ ਦਮ ਕਰ ਦਿੱਤਾ ਸੀ ਅਤੇ ਇਹ ਦੋਵੇਂ ਲਹਿਰਾਂ ਭਾਰਤ ਦੀ ਆਜ਼ਾਦੀ ਦੇ ਸਮੁੱਚੇ ਘੋਲ ਵਿਚ ਅਹਿਮ ਅਸਥਾਨ ਰੱਖਦੀਆਂ ਹਨ।

ਜਦ ਦਸਵੇਂ ਪਾਤਸ਼ਾਹ ਸ੍ਰੀ ਗੁਰੂ ਗੋਬਿੰਦ ਸਿੰਘ ਜੀ ਨੂੰ ਕੁਝ ਸ਼ਰਧਾਲੂ ਮੁਸਲਮਾਨਾਂ ਨੇ ਕਿਹਾ ਸੀ, "ਪਾਤਸ਼ਾਹ! ਤੁਹਾਡੇ ਹੱਥ ਵਿਚ ਮਾਲਾ ਫੱਬਦੀ ਹੈ, ਤਲਵਾਰ ਨਹੀਂ।" ਤਾਂ ਪਾਤਸ਼ਾਹ ਜੀ ਨੇ ਅੱਗੋਂ ਉੱਤਰ ਦਿੱਤਾ ਸੀ, "ਤਲਵਾਰ ਚੁੱਕਣਾ ਮੇਰਾ ਕੋਈ ਸ਼ੌਕ ਨਹੀਂ ਹੈ, ਇਹ ਤਾਂ ਮੈਂ ਮਜਬੂਰ ਹੋ ਕੇ ਮਜਬੂਰੀ ਵਿਚ ਚੁੱਕੀ ਹੈ। ਜਦ ਕਿਸੇ ਜਾਬਰ ਦੇ ਕਦਮ ਨਿਰਦੋਸ਼ ਤੇ ਬੇਸਹਾਰਾ ਲੋਕਾਂ ਨੂੰ ਲਿਤਾੜਨ ਲਈ ਹੱਥ ਜੋੜਿਆਂ ਵੀ ਨਾ ਰੁਕਣ ਤਾਂ ਫਿਰ ਤਲਵਾਰ ਦੀ ਵਰਤੋਂ ਕਰ ਕੇ ਉਸ ਦੇ ਵਧਦੇ ਕਦਮਾਂ ਨੂੰ ਤੋੜ ਦੇਣਾ ਮੇਰਾ ਧਰਮ (ਫਰਜ਼) ਹੋ ਜਾਂਦਾ ਹੈ।" ਇਸ ਪ੍ਰਤੀ ਉਨ੍ਹਾਂ ਦੇ ਆਪਣੇ ਉਚਾਰੇ ਹੋਏ ਜਗਤ-ਪ੍ਰਸਿੱਧ ਬੋਲ ਹਨ:

*ਚੁ ਕਾਰ ਅਜ਼ ਹਮਹ ਹੀਲਤੇ ਦਰ ਗੁਜ਼ਸ਼ਤ॥*
*ਹਲਾਲੱਸਤ ਬੁਰਦਨ ਬ ਸ਼ਮਸ਼ੀਰ ਦਸਤ॥੨੨॥ (ਜ਼ਫ਼ਰਨਾਮਾ, ਪਾ: ੧੦)*

ਗੁਰੂ ਹਰਿਗੋਬਿੰਦ ਸਾਹਿਬ ਜੀ ਦੇ ਸਮੇਂ ਮੁਗ਼ਲ ਹਕੂਮਤ ਦੇ ਜਬਰ ਵਿਰੁੱਧ ਪਹਿਲੀ ਵੇਰ ਹਥਿਆਰਬੰਦ

ਟਕਰਾਉ ਪੈਦਾ ਹੋ ਗਿਆ। ਸਿੱਖ ਇਤਿਹਾਸ ਚਾਰ ਯੁੱਧਾਂ ਦੀ ਗੱਲ ਕਰਦਾ ਹੈ ਜਿਨ੍ਹਾਂ ਵਿਚ ਗੁਰੂ ਕੇ ਸਿੱਖਾਂ ਨੇ ਜਾਬਰ ਨੂੰ ਕਰਾਰੇ ਹੱਥ ਵਿਖਾਏ ਅਤੇ ਚਾਰੇ ਦੇ ਚਾਰੇ ਯੁੱਧਾਂ ਵਿਚ ਫਤਹਿ ਹਾਸਲ ਕਰ ਕੇ ਮੁਗਲ ਹਕੂਮਤ ਦੇ ਚਿਰਾਂ ਤੋਂ ਆ ਰਹੇ ਅਜਿੱਤ ਸ਼ਕਤੀ ਦੇ ਭਰਮ ਨੂੰ ਚੂਰ-ਚੂਰ ਕਰ ਕੇ ਰੱਖ ਦਿੱਤਾ।

ਡਾਕਟਰ ਗੋਕਲ ਚੰਦ ਨਾਰੰਗ ਅਤੇ ਡਾਕਟਰ ਜਾਦੂ ਨਾਥ ਸਰਕਾਰ ਨੇ ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਜੀ ਦੀ ਹਥਿਆਰਬੰਦ ਨੀਤੀ ਨੂੰ ਪਹਿਲੇ ਗੁਰੂਆਂ ਦੇ ਮਾਰਗ ਤੋਂ ਤਬਦੀਲੀ ਕਿਹਾ ਹੈ ਪਰ ਉਨਾਂ ਦੇ ਵਿਚਾਰ ਇਤਿਹਾਸਕ ਤੱਥਾਂ ਨਾਲ ਮੇਲ ਨਹੀਂ ਖਾਂਦੇ। ਤਬਦੀਲੀ ਕੇਵਲ ਓਪਰੀ ਨਿਗਾਹ ਨਾਲ ਦੇਖਿਆਂ ਹੀ ਜਾਪਦੀ ਹੈ।

ਉਪਰੋਕਤ ਦੋਹਾਂ ਇਤਿਹਾਸਕਾਰਾਂ ਦੇ ਵਿਚਾਰਾਂ ਨੂੰ ਗਿਆਨੀ ਲਾਲ ਸਿੰਘ ਅਤੇ ਡਾਕਟਰ ਜਸਬੀਰ ਸਿੰਘ, ਪੰਜਾਬੀ ਯੂਨੀਵਰਸਿਟੀ ਪਟਿਆਲਾ ਇਨ੍ਹਾਂ ਸ਼ਬਦਾਂ ਰਾਹੀਂ ਰੱਦ ਕਰਦੇ ਹਨ:

"ਭਾਵੇਂ ਸ਼ਕਤੀ ਦਾ ਸੁਮੇਲ (ਭਗਤੀ ਨਾਲ) ਗੁਰੂ ਨਾਨਕ ਦੇਵ ਜੀ ਦੇ ਜੋਤੀ ਜੋਤਿ ਸਮਾਉਣ ਦੇ ੬੦ ਸਾਲ ਬਾਅਦ ਹੋਇਆ ਪਰ ਧਰਮ ਦਾ ਅਜਿਹਾ ਸੰਕਲਪ ਮੁੱਢ ਤੋਂ ਹੀ ਬਾਣੀ ਦੇ ਪ੍ਰਚਾਰ ਵਿਚ ਮੌਜੂਦ ਸੀ।"

ਉਪਰੋਕਤ ਦੇ ਸੰਬੰਧ ਵਿਚ ਪੰਜਾਬੀ ਦੇ ਸਿਰਮੌਰ ਕਵੀ ਅਤੇ ਪ੍ਰਸਿੱਧ ਲਿਖਾਰੀ ਭਾਈ ਵੀਰ ਸਿੰਘ ਜੀ ਦੇ ਵਿਚਾਰ ਹਨ। ਆਪ ਲਿਖਦੇ ਹਨ, "ਮੀਰੀ ਪੀਰੀ ਦੀ ਇਹ ਘਟਨਾ ਕੋਈ ਅਚਨਚੇਤੀ ਨਹੀਂ ਸੀ ਸਗੋਂ ਇਹ ਯੋਜਨਾ ਅਧੀਨ ਹੀ ਸੀ। ਧਰਮ ਭਾਵੇਂ ਕਿੰਨੇ ਗੁਣਾਂ ਜਾਂ ਵਿਚਾਰਾਂ ਨਾਲ ਭੂਸ਼ਤ ਹੋਵੇ ਜਿੰਨਾ ਚਿਰ ਉਸ ਦੀ ਰੱਖਿਆ ਲਈ ਮਜ਼ਬੂਤ ਹੱਥ ਨਹੀਂ ਉਤਨਾ ਚਿਰ ਉਹ ਸੁਰੱਖਿਅਤ ਨਹੀਂ। ਜੋ ਨਿਰਨੇ ਜਾਂ ਕਾਰਨਾਮੇ ਛੇਵੇਂ ਪਾਤਸ਼ਾਹ ਜੀ ਨੇ ਕੀਤੇ, ਉਹ ਨਾਨਕ ਜੋਤਿ ਦੇ ਹੀ ਨਿਰਨੇ ਸਨ ਕਿਉਂਕਿ ਉਨ੍ਹਾਂ ਵਿਚ ਜੋਤਿ ਤਾਂ ਨਾਨਕ ਜੀ ਦੀ ਹੀ ਸੀ।" ਮੀਰੀ-ਪੀਰੀ ਦੇ ਸਿਧਾਂਤ ਸੰਬੰਧੀ ਉਰਦੂ ਦੇ ਪ੍ਰਸਿੱਧ ਸ਼ਾਇਰ ਅਲਾਮਾ ਇਕਬਾਲ ਦਾ ਜਗਤ-ਪ੍ਰਸਿੱਧ ਸ਼ੇਅਰ ਹੈ:

ਜਲਾਲਿ ਪਾਤਸ਼ਾਹੀ ਹੋ ਯਾ ਜਮਹੂਰੀ ਤਮਾਸ਼ਾ ਹੋ, ਜੁਦਾ ਹੋ ਦੀਂ (ਧਰਮ) ਸਿਆਸਤ ਸੇ ਤੋ ਰਹਿ ਜਾਤੀ ਹੈ ਚੰਗੇਜ਼ੀ। ਸੋ ਕਿਹਾ ਜਾ ਸਕਦਾ ਹੈ ਕਿ ਛੇਵੇਂ ਪਾਤਸ਼ਾਹ ਜੀ ਨੇ ਸਮੇਂ ਦੀ ਨਜ਼ਾਕਤ ਨੂੰ ਅਨੁਭਵ ਕਰਦਿਆਂ ਹੋਇਆ ਪਹਿਲੇ ਪਾਤਸ਼ਾਹ ਜੀ ਦੀ ਉਲੀਕੀ ਹੋਈ ਯੋਜਨਾ ਅਨੁਸਾਰ ਜ਼ੁਲਮ ਅਤੇ ਜਬਰ ਵਿਰੁੱਧ ਚਲਦੇ ਆ ਰਹੇ ਸੰਘਰਸ਼ ਦਾ ਕੇਵਲ ਪੈਂਤੜਾ ਹੀ ਬਦਲਿਆ ਜੋ ਧਰਮ ਦੀ ਰਾਖੀ ਲਈ ਆਵੱਸ਼ਕ ਹੋ ਗਿਆ ਸੀ। ਪੰਜਵੇਂ ਪਾਤਸ਼ਾਹ ਜੀ ਦੀ ਸ਼ਹੀਦੀ ਦੇ ਸਿੱਟਿਆਂ ਨੂੰ ਇਕ ਕਵੀ ਨੇ ਨਿਵੇਕਲੇ ਅੰਦਾਜ਼ ਵਿਚ ਇਵੇਂ ਬਿਆਨ ਕੀਤਾ ਹੈ:

*ਛਾਲੇ ਦੇ ਇੱਕ ਇੱਕ ਫੁੱਲ ਵਿੱਚੋਂ ਗੁਲਜ਼ਾਰ ਪੈਦਾ ਹੋ ਗਈ।*
*ਸੁਖਮਨੀ ਵਿੱਚੋਂ ਚੰਡੀ ਦੀ ਵਾਰ ਪੈਦਾ ਹੋ ਗਈ।*
*ਦੇਗ ਦੇ ਉਬਲਦੇ ਪਾਣੀਓਂ ਤੂਫ਼ਾਨ ਪੈਦਾ ਹੋ ਗਿਆ,*
*ਸੁਣਿਐ ਤਵੀ ਦੇ ਲੋਹੇ 'ਚੋਂ ਤਲਵਾਰ ਪੈਦਾ ਹੋ ਗਈ।*

■

# ਸ਼੍ਰੋਮਣੀ ਕਮੇਟੀ ਖ਼ਬਰਨਾਮਾ

## ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼੍ਰੋਮਣੀ ਕਮੇਟੀ ਨੇ 11 ਮਈ ਨੂੰ ਬੁਲਾਈ ਜਥੇਬੰਦੀਆਂ ਦੀ ਇਕੱਤਰਤਾ

### ਗੁਰਬਾਣੀ ਨਾਲ ਸਬੰਧਤ ਇੰਟਰਨੈੱਟ ਐਪਸ ਨੂੰ ਜਾਂਚਣ ਲਈ ਸਬ-ਕਮੇਟੀ ਕਰੇਗੀ ਕਾਰਜ-ਐਡਵੋਕੇਟ ਧਾਮੀ

ਅੰਮ੍ਰਿਤਸਰ- ਸਿੱਖ ਪੰਥ ਦੇ ਸਰਵਉੱਚ ਅਸਥਾਨ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਹੋਏ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਵੱਲੋਂ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਲੰਮੇ ਅਰਸੇ ਤੋਂ ਨਜ਼ਰਬੰਦ ਸਿੰਘਾਂ ਦੀ ਰਿਹਾਈ ਸਬੰਧੀ ਸਾਂਝੇ ਯਤਨਾਂ ਲਈ ਸਿੱਖ ਪੰਥ ਦੀਆਂ ਧਾਰਮਿਕ ਤੇ ਰਾਜਸੀ ਜਥੇਬੰਦੀਆਂ ਦੀ ਵਿਸ਼ੇਸ਼ ਇਕੱਤਰਤਾ ੧੧ ਮਈ ਨੂੰ ਬੁਲਾਈ ਗਈ ਹੈ, ਜੋ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਹੋਵੇਗੀ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਅੱਜ ਮੀਡੀਆ ਦੇ ਰੂਬਰੂ ਹੁੰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਬੀਤੇ ਦਿਨੀਂ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਇਹ ਆਦੇਸ਼ ਪ੍ਰਾਪਤ ਹੋਇਆ ਸੀ ਕਿ ਸ਼੍ਰੋਮਣੀ ਕਮੇਟੀ ਸਮੇਤ ਸਮੁੱਚੀਆਂ ਸਿੱਖ ਜਥੇਬੰਦੀਆਂ ਅਤੇ ਸੰਸਥਾਵਾਂ ਬੰਦੀ ਸਿੰਘਾਂ ਦੀ ਰਿਹਾਈ ਲਈ ਸਾਂਝੇ ਯਤਨ ਕਰਨ, ਜਿਸ ਤਹਿਤ ੧੧ ਮਈ ਨੂੰ ਪੰਥਕ ਜਥੇਬੰਦੀਆਂ ਦੇ ਨੁਮਾਇੰਦਿਆਂ ਨਾਲ ਵਿਚਾਰ-ਵਟਾਂਦਰਾ ਕੀਤਾ ਜਾਵੇਗਾ। ਉਨ੍ਹਾਂ ਕਿਹਾ ਕਿ ਇਹ ਮਾਮਲਾ ਬੇਹੱਦ ਸੰਜੀਦਾ ਹੈ ਕਿਉਂਕਿ ਸਜ਼ਾਵਾਂ ਪੂਰੀਆਂ ਕਰਨ ਮਗਰੋਂ ਵੀ ਬੰਦੀ ਸਿੰਘਾਂ ਨੂੰ ਰਿਹਾਅ ਨਹੀਂ ਕੀਤਾ ਜਾ ਰਿਹਾ। ਉਨ੍ਹਾਂ ਕਿਹਾ ਕਿ ਇਕ ਪਾਸੇ ੧੯੮੪ ਦੇ ਸਿੱਖ ਕਤਲੇਆਮ 'ਚ ਦੋਸ਼ੀ ਕਿਸ਼ੋਰੀ ਲਾਲ ਨੂੰ ਕਈ ਵਾਰ ਫਰਲੋ ਅਤੇ ਪੈਰੋਲ ਦਿੱਤੀ ਗਈ ਹੈ, ਪਰੰਤੂ ਦੂਸਰੇ ਪਾਸੇ ਉਮਰ ਕੈਦ ਤੋਂ ਵੱਧ ਸਜ਼ਾਵਾਂ ਭੁਗਤ ਚੁੱਕੇ ਬੰਦੀ ਸਿੰਘਾਂ ਨਾਲ ਵਿਤਕਰਾ ਕੀਤਾ ਜਾ ਰਿਹਾ ਹੈ। ਉਨ੍ਹਾਂ ਦਿੱਲੀ ਦੀ ਕੇਜਰੀਵਾਲ ਸਰਕਾਰ 'ਤੇ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਦੀ ਰਿਹਾਈ ਵਿਚ ਜਾਣਬੁਝ ਕੇ ਅੜਿੱਕਾ ਬਣਨ ਦੀ ਵੀ ਨੁਕਤਾਚੀਨੀ ਕੀਤੀ। ਐਡਵੋਕੇਟ ਧਾਮੀ ਨੇ ਕਿਹਾ ਕਿ ਇਸ ਮਾਮਲੇ ਵਿਚ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੁਕਮ ਅਨੁਸਾਰ ੧੧ ਮਈ ਨੂੰ ਸਿੱਖ ਜਥੇਬੰਦੀਆਂ ਅਤੇ ਸੰਪ੍ਰਦਾਵਾਂ ਸਿਰ ਜੋੜ ਕੇ ਬੈਠਣਗੀਆਂ ਅਤੇ ਜੋ ਵੀ ਭਵਿੱਖੀ ਰਣਨੀਤੀ ਤੈਅ ਹੋਵੇਗੀ ਉਸ ਤਹਿਤ ਅੱਗੇ ਵਧਿਆ ਜਾਵੇਗਾ। ਉਨ੍ਹਾਂ ਕਿਹਾ ਕਿ ਜੇਕਰ ਕਰੜੇ ਸੰਘਰਸ਼ ਦੀ ਲੋੜ ਪਈ ਤਾਂ ਪਿੱਛੇ ਨਹੀਂ ਹਟਿਆ ਜਾਵੇਗਾ। ਉਨ੍ਹਾਂ ਸਾਰੀਆਂ ਜਥੇਬੰਦੀਆਂ ਨੂੰ ਅਪੀਲ ਕੀਤੀ ਇਸ ਇਕੱਤਰਤਾ ਵਿਚ ਸ਼ਾਮਲ ਹੋਣ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਦੱਸਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਤੋਂ ਹੋਏ ਹੁਕਮ ਅਨੁਸਾਰ ਇੰਟਰਨੈੱਟ ਐਪਸ 'ਤੇ ਗੁਰਬਾਣੀ ਦੀ ਸ਼ੁੱਧਤਾ ਜਾਂਚਣ ਕਰਨ ਲਈ ਇਕ ਸਬ-ਕਮੇਟੀ ਗਠਤ ਕਰ ਦਿੱਤੀ ਗਈ ਹੈ। ਇਸ ਕਮੇਟੀ ਵਿਚ ਸ਼੍ਰੋਮਣੀ ਕਮੇਟੀ ਦੇ ਅਹੁਦੇਦਾਰ, ਅਧਿਕਾਰੀ, ਇੰਟਰਨੈੱਟ

ਵਿਭਾਗ ਦੇ ਕਰਮਚਾਰੀ ਅਤੇ ਕਾਨੂੰਨੀ ਵਿਭਾਗ ਦੇ ਨੁਮਾਇੰਦੇ ਸ਼ਾਮਲ ਕੀਤੇ ਗਏ ਹਨ। ਉਨ੍ਹਾਂ ਕਿਹਾ ਕਿ ਇਹ ਕਮੇਟੀ ਵੱਖ-ਵੱਖ ਐਪਸ 'ਤੇ ਨਿਤਨੇਮ ਦੀਆਂ ਬਾਣੀਆਂ ਸਮੇਤ ਹੋਰ ਪਾਵਨ ਗੁਰਬਾਣੀ ਨੂੰ ਚੈੱਕ ਕਰਕੇ ਆਪਣੀ ਰਿਪੋਰਟ ਪੇਸ਼ ਕਰੇਗੀ, ਜਿਸ ਤਹਿਤ ਅਗਲੀ ਕਾਰਵਾਈ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਕਿਸੇ ਵੀ ਐਪ ਜਾਂ ਵੈੱਬਸਾਈਟ 'ਤੇ ਗੁਰਬਾਣੀ ਅਪਲੋਡ ਕਰਨ ਲਈ ਧਰਮ ਪ੍ਰਚਾਰ ਕਮੇਟੀ ਤੋਂ ਮਾਨਤਾ ਲੈਣੀ ਜ਼ਰੂਰੀ ਕੀਤੀ ਜਾਵੇਗੀ ਅਤੇ ਜੇਕਰ ਕੋਈ ਮਨਮਰਜ਼ੀ ਨਾਲ ਗੁਰਬਾਣੀ ਨੂੰ ਐਪਸ 'ਤੇ ਅਪਲੋਡ ਕਰਨ ਲਈ ਬਜਿੱਦ ਰਹੇਗਾ, ਤਾਂ ਉਸ ਖਿਲਾਫ ਕਾਨੂੰਨੀ ਕਾਰਵਾਈ ਕੀਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੁਰਬਾਣੀ ਕੀਰਤਨ ਦੌਰਾਨ ਤੰਤੀ ਸਾਜ਼ਾਂ ਦੀ ਵਰਤੋਂ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਸਾਹਿਬ ਦੇ ਆਦੇਸ਼ ਬਾਰੇ ਕਿਹਾ ਕਿ ਫਿਲਹਾਲ ਹੈੱਡ ਗ੍ਰੰਥੀ ਸਾਹਿਬ ਨਾਲ ਵਿਚਾਰ-ਵਟਾਂਦਰਾ ਕਰਕੇ ਰੋਜ਼ਾਨਾ ਇਕ ਜਥੇ ਤੋਂ ਇਸ ਦੀ ਸ਼ੁਰੂਆਤ ਕੀਤੀ ਜਾਵੇਗੀ ਅਤੇ ਭਵਿੱਖ ਵਿਚ ਇਸ ਦਾ ਵਿਸਥਾਰ ਹੋਵੇਗਾ। ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੇ ਜਿਹੜੇ ਸਟਾਫ਼ ਦੀਆਂ ਤਨਖ਼ਾਹਾਂ ਲੰਬਤ ਪਈਆਂ ਹਨ, ਦੋ ਹਫ਼ਤਿਆਂ ਵਿਚ ਉਸ ਦੇ ਪਿਛਲੇ ਬਕਾਏ ਦੀ ਅਦਾਇਗੀ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਵਿਦਿਅਕ ਅਦਾਰਿਆਂ ਦੇ ਸਟਾਫ਼ ਨੂੰ ਭਵਿੱਖ ਵਿਚ ਅਦਾਰੇ ਨੂੰ ਆਪਣਾ ਵਿੱਤੀ ਭਾਰ ਚੁੱਕਣ ਲਈ ਸਰਗਰਮ ਹੋਣ ਲਈ ਵੀ ਕਿਹਾ ਗਿਆ ਹੈ, ਤਾਂ ਜੋ ਅੱਗੇ ਤੋਂ ਅਜਿਹੀ ਮੁਸ਼ਕਲ ਨਾ ਆਵੇ। ਉਨ੍ਹਾਂ ਪੰਜਾਬ ਸਰਕਾਰ ਨੂੰ ਵੀ ਅਪੀਲ ਕੀਤੀ ਕਿ ਸ਼੍ਰੋਮਣੀ ਕਮੇਟੀ ਦੇ ਵਿਦਿਅਕ ਅਦਾਰਿਆਂ ਦੀ ਬਕਾਇਆ ਐਸਸੀ ਸਕਾਲਰਸ਼ਿਪ ਤੁਰੰਤ ਜਾਰੀ ਕੀਤੀ ਜਾਵੇ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ਼੍ਰੋਮਣੀ ਕਮੇਟੀ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਭਾਈ ਅਜਾਇਬ ਸਿੰਘ ਅਭਿਆਸੀ, ਭਾਈ ਰਾਜਿੰਦਰ ਸਿੰਘ ਮਹਿਤਾ, ਓਐਸਡੀ ਸ. ਸਤਬੀਰ ਸਿੰਘ ਧਾਮੀ, ਸ਼੍ਰੋਮਣੀ ਕਮੇਟੀ ਦੇ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ ਆਦਿ ਮੌਜੂਦ ਸਨ। ੫ ਮਈ

## ਐਡਵੋਕੇਟ ਧਾਮੀ ਵੱਲੋਂ 11 ਮਈ ਦੀ ਇਕੱਤਰਤਾ 'ਚ ਸਮੁੱਚੀਆਂ ਪੰਥਕ ਧਿਰਾਂ ਨੂੰ ਸ਼ਾਮਲ ਹੋਣ ਦਾ ਸੱਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ੧੧ ਮਈ ਨੂੰ ਹੋਣ ਵਾਲੀ ਪੰਥਕ ਇਕੱਤਰਤਾ ਵਿਚ ਸਮੂਹ ਜਥੇਬੰਦੀਆਂ ਅਤੇ ਦਲਾਂ ਨੂੰ ਸ਼ਾਮਲ ਹੋਣ ਦੀ ਅਪੀਲ ਕੀਤੀ ਹੈ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਕਮੇਟੀ ਵੱਲੋਂ ਇਹ ਪੰਥਕ ਇਕੱਠ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸੱਦਿਆ ਗਿਆ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਕ ਬਿਆਨ ਵਿਚ ਸਮੁੱਚੀਆਂ ਪੰਥਕ ਧਿਰਾਂ ਨੂੰ ਇਸ ਇਕੱਤਰਤਾ ਵਿਚ ਸ਼ਾਮਲ ਹੋ ਕੇ ਆਪਣੇ ਸੁਝਾਅ ਅਤੇ ਵਿਚਾਰ ਪੇਸ਼ ਕਰਨ ਦਾ ਸੱਦਾ ਦਿੱਤਾ ਹੈ। ਉਨ੍ਹਾਂ ਆਖਿਆ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਵੱਲੋਂ ਪੰਜ ਸਿੰਘ ਸਾਹਿਬਾਨ ਦੀ ਇਕੱਤਰਤਾ ਦੌਰਾਨ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸਮੂਹਿਕ ਯਤਨਾਂ ਲਈ ਆਦੇਸ਼ ਕੀਤਾ ਗਿਆ ਸੀ, ਜਿਸ

ਸੰਦਰਭ ਵਿਚ ਸੱਦੀ ਗਈ ਬੈਠਕ ਅਹਿਮ ਹੈ। ਉਨ੍ਹਾਂ ਆਖਿਆ ਕਿ ਪੰਥ ਦੀਆਂ ਧਾਰਮਿਕ, ਰਾਜਸੀ ਅਤੇ ਸਮਾਜਿਕ ਜਥੇਬੰਦੀਆਂ ਦੇ ਵਿਚਾਰ ਅਤੇ ਸੁਝਾਅ ਅਤਿ ਲੋੜੀਂਦੇ ਹਨ, ਤਾਂ ਜੋ ਭਵਿੱਖ ਦੀ ਰੂਪ-ਰੇਖਾ ਤੈਅ ਕੀਤੀ ਜਾ ਸਕੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਇਹ ਇਕੱਠ ਸਮੁੱਚੇ ਖਾਲਸਾ ਪੰਥ ਦਾ ਪ੍ਰਤੀਨਿਧ ਇਕੱਠ ਹੋਵੇਗਾ, ਜਿਸ ਲਈ ਹਰ ਇਕ ਦਾ ਫ਼ਰਜ਼ ਹੈ ਕਿ ਉਹ ਆਪਣਾ ਯੋਗਦਾਨ ਪਾਵੇ।

ਐਡਵੋਕੇਟ ਧਾਮੀ ਨੇ ਕਿਹਾ ਕਿ ਇਕੱਤਰਤਾ ਸਬੰਧੀ ਭਾਵੇਂ ਸ਼੍ਰੋਮਣੀ ਕਮੇਟੀ ਵੱਲੋਂ ਸੱਦਾ ਪੱਤਰ ਵੀ ਭੇਜੇ ਜਾ ਰਹੇ ਹਨ, ਪਰੰਤੂ ਫਿਰ ਵੀ ਸਮੇਂ ਦੀ ਘਾਟ ਕਾਰਨ ਜਿਨ੍ਹਾਂ ਤੱਕ ਪਹੁੰਚ ਸੰਭਵ ਨਹੀਂ ਹੋ ਸਕੀ, ਉਹ ਵੀ ਇਸ ਇਕੱਤਰਤਾ ਵਿਚ ਜ਼ਰੂਰ ਸ਼ਾਮਲ ਹੋਣ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਵੱਲੋਂ ਸਭ ਨੂੰ ਖੁੱਲ੍ਹਾ ਸੱਦਾ ਹੈ। ਉਨ੍ਹਾਂ ਆਖਿਆ ਕਿ ਇਹ ਸਮੁੱਚੇ ਪੰਥ ਦਾ ਅਤਿ ਅਹਿਮ ਮਸਲਾ ਹੈ, ਜਿਸ ਲਈ ਪੂਰੀ ਕੌਮ ਲੰਮੇ ਅਰਸੇ ਤੋਂ ਕਾਰਜਸ਼ੀਲ ਹੈ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਆਰੰਭੇ ਜਾਣ ਵਾਲੇ ਸਾਂਝੇ ਪੰਥਕ ਯਤਨਾਂ ਲਈ ਸਮੁੱਚੀਆਂ ਪੰਥਕ ਧਿਰਾਂ ਦਾ ਸਿਰ ਜੋੜ ਕੇ ਬੈਠਣਾ ਬੇਹੱਦ ਲਾਜ਼ਮੀ ਹੈ। ਦਸਣਯੋਗ ਹੈ ਕਿ ਸ਼੍ਰੋਮਣੀ ਕਮੇਟੀ ਵੱਲੋਂ ੧੧ ਮਈ ਨੂੰ ਸੱਦੀ ਗਈ ਇਹ ਪੰਥਕ ਇਕੱਤਰਤਾ ਸਵੇਰ ਦੇ ੧੧:੦੦ ਵਜੇ ਆਰੰਭ ਹੋਵੇਗੀ। ੯ ਮਈ

# ਸ਼੍ਰੋਮਣੀ ਕਮੇਟੀ ਵੱਲੋਂ ਸੱਦੀ ਪੰਥਕ ਇਕੱਤਰਤਾ 'ਚ ਬੰਦੀ ਸਿੰਘਾਂ ਦੀ ਰਿਹਾਈ ਲਈ ਸਾਂਝਾ ਸੰਘਰਸ਼ ਵਿੱਢਣ ਦਾ ਫੈਸਲਾ

## ਦੇਸ਼ ਦੇ ਰਾਸ਼ਟਰਪਤੀ, ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਸਮੇਤ ਹੋਰਨਾਂ ਨੂੰ ਮਿਲੇਗਾ ਸਾਂਝਾ ਵਫ਼ਦ- ਐਡਵੋਕੇਟ ਧਾਮੀ

## ਪੰਥਕ ਇਕੱਤਰਤਾ ਦੌਰਾਨ ਸਾਰੇ ਸਿੱਖ ਮੈਂਬਰਾਂ ਨੂੰ ਦੇਸ਼ ਦੀ ਪਾਰਲੀਮੈਂਟ 'ਚ ਅਵਾਜ਼ ਬੁਲੰਦ ਕਰਨ ਦੀ ਅਪੀਲ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਬੰਦੀ ਸਿੰਘਾਂ ਦੀ ਰਿਹਾਈ ਨੂੰ ਲੈ ਕੇ ਸੱਦੇ ਗਏ ਪੰਥਕ ਇਕੱਠ ਦੌਰਾਨ ਸਮੁੱਚੀਆਂ ਜਥੇਬੰਦੀਆਂ ਅਤੇ ਪੰਥ ਦਰਦੀਆਂ ਵੱਲੋਂ ਇਕਜੁਟਤਾ ਨਾਲ ਸੰਘਰਸ਼ ਵਿੱਢਣ ਦਾ ਫੈਸਲਾ ਕੀਤਾ ਗਿਆ। ਇਹ ਇਕੱਤਰਤਾ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਵੱਲੋਂ ਹੋਏ ਆਦੇਸ਼ ਤਹਿਤ ਇਥੇ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸੱਦੀ ਗਈ ਸੀ। ਅੱਜ ਦੇ ਇਸ ਪੰਥਕ ਇਕੱਠ ਵਿਚ ਸਿੱਖ ਕੌਮ ਦੀਆਂ ਵੱਖ-ਵੱਖ ਧਾਰਮਿਕ, ਰਾਜਸੀ ਤੇ ਸਮਾਜਿਕ ਜਥੇਬੰਦੀਆਂ ਨੇ ਇਕਜੁਟਤਾ ਦਾ ਪ੍ਰਗਟਾਵਾ ਕਰਦਿਆਂ ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੇ ਜਾਣ ਵਾਲੇ ਭਵਿੱਖੀ ਯਤਨਾਂ ਅਤੇ ਆਰੰਭੇ ਜਾਣ ਵਾਲੇ ਹਰ ਸੰਘਰਸ਼ ਦਾ ਮੋਹਰੀ ਤੌਰ 'ਤੇ ਸਾਥ ਦੇਣ ਦੀ ਵਚਨਬੱਧਤਾ ਪ੍ਰਗਟਾਈ।

ਇਕੱਤਰਤਾ ਦੌਰਾਨ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਤਿੰਨ ਅਹਿਮ ਮਤੇ ਪਾਸ ਕੀਤੇ ਗਏ, ਜਿਨ੍ਹਾਂ ਅਨੁਸਾਰ ਇਕ ਸਾਂਝੀ ਕਮੇਟੀ ਸਥਾਪਤ ਕਰਨ, ਦੇਸ਼ ਦੇ ਰਾਸ਼ਟਰਪਤੀ, ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਸਮੇਤ ਵੱਖ-ਵੱਖ ਸੂਬਿਆਂ ਦੇ ਮੁੱਖ ਮੰਤਰੀਆਂ ਅਤੇ ਰਾਜਪਾਲਾਂ ਨੂੰ ਮਿਲਣ ਅਤੇ ਲੋੜ ਪੈਣ 'ਤੇ ਕਰੜਾ ਸੰਘਰਸ਼ ਵਿੱਢਣ 'ਤੇ ਸਹਿਮਤੀ ਪ੍ਰਗਟ ਕੀਤੀ ਗਈ। ਇਸ ਦੇ ਨਾਲ ਹੀ ਦੇਸ਼ ਦੀ ਪਾਰਲੀਮੈਂਟ ਦੇ ਸਿੱਖ ਮੈਂਬਰਾਂ ਭਾਵੇਂ ਉਹ ਕਿਸੇ ਵੀ ਪਾਰਟੀ ਨਾਲ ਸਬੰਧਤ ਹੋਣ ਨੂੰ ਪਾਰਲੀਮੈਂਟ ਦੇ ਦੋਹਾਂ ਸਦਨਾਂ ਵਿਚ ਬੰਦੀ ਸਿੰਘਾਂ ਦੀ ਰਿਹਾਈ ਲਈ ਅਵਾਜ਼ ਬੁਲੰਦ ਕਰਨ ਦੀ ਅਪੀਲ ਕੀਤੀ ਗਈ। ਇਹ ਵੀ ਕਿਹਾ ਗਿਆ

ਕਿ ਸਿੱਖ ਮੈਂਬਰ ਪਾਰਲੀਮੈਂਟ ਇਨਸਾਫ ਪਸੰਦ ਅਤੇ ਮਨੁੱਖੀ ਅਧਿਕਾਰਾਂ ਦੀ ਗੱਲ ਕਰਨ ਵਾਲੇ ਪਾਰਲੀਮੈਂਟ ਦੇ ਹੋਰ ਮੈਂਬਰਾਂ ਨੂੰ ਵੀ ਇਸ ਮਾਮਲੇ ਵਿਚ ਆਪਣੇ ਨਾਲ ਲੈਣ।

ਇਕੱਤਰਤਾ ਦੌਰਾਨ ਅਗਲੀ ਰੂਪ ਰੇਖਾ ਲਈ ਕਮੇਟੀ ਸਥਾਪਤ ਕਰਨ ਦੇ ਅਧਿਕਾਰੀ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸੌਂਪੇ ਗਏ, ਜਿਸ 'ਤੇ ਆਪਣੇ ਸੰਬੋਧਨ ਦੌਰਾਨ ਐਡਵੋਕੇਟ ਧਾਮੀ ਨੇ ਕਿਹਾ ਕਿ ਜਲਦ ਹੀ ਇਹ ਕਮੇਟੀ ਗਠਤ ਕਰ ਦਿੱਤੀ ਜਾਵੇਗੀ। ਉਨ੍ਹਾਂ ਕਿਹਾ ਕਿ ਬਣਾਈ ਜਾਣ ਵਾਲੀ ਕਮੇਟੀ ਵਿਚ ਸਾਰੀਆਂ ਧਿਰਾਂ ਦੇ ਮੈਂਬਰ ਸ਼ਾਮਲ ਹੋਣਗੇ। ਐਡਵੋਕੇਟ ਧਾਮੀ ਨੇ ਆਖਿਆ ਕਿ ਭਾਵੇਂ ਚਿਰਾਂ ਤੋਂ ਸਿੱਖ ਪੰਥ ਦੀਆਂ ਪ੍ਰਤੀਨਿਧ ਵੱਖ-ਵੱਖ ਜਥੇਬੰਦੀਆਂ ਅਤੇ ਪੰਥ ਦਰਦੀ ਬੰਦੀ ਸਿੰਘਾਂ ਦੀ ਰਿਹਾਈ ਲਈ ਯਤਨ ਕਰ ਰਹੇ ਹਨ, ਪਰੰਤੂ ਹੁਣ ਸ੍ਰੀ ਅਕਾਲ ਤਖ਼ਤ ਸਾਹਿਬ ਦੀ ਸਰਪ੍ਰਸਤੀ ਹੇਠ ਸਾਂਝੇ ਰੂਪ ਵਿਚ ਯਤਨ ਅੱਗੇ ਵਧਾਏ ਜਾਣਗੇ। ਉਨ੍ਹਾਂ ਕਿਹਾ ਕਿ ਸਰਕਾਰਾਂ ਵੱਲੋਂ ਸਿੱਖਾਂ ਨਾਲ ਹਮੇਸ਼ਾ ਹੀ ਧੱਕਾ ਕੀਤਾ ਜਾਂਦਾ ਰਿਹਾ ਹੈ ਅਤੇ ਆਪਣੀਆਂ ਸਜ਼ਾਵਾਂ ਤੋਂ ਵੱਧ ਸਮਾਂ ਜੇਲ੍ਹਾਂ ਵਿਚ ਬਿਤਾਅ ਚੁੱਕੇ ਬੰਦੀ ਸਿੰਘਾਂ ਨੂੰ ਰਿਹਾਅ ਨਾ ਕਰਕੇ ਧੱਕੇ ਦੀ ਸਿਖਰ ਕੀਤੀ ਜਾ ਰਹੀ ਹੈ। ਉਨ੍ਹਾਂ ਸਪੱਸ਼ਟ ਕਰਦਿਆਂ ਕਿਹਾ ਕਿ ਜੇਲ੍ਹਾਂ ਵਿਚ ਬੰਦ ਸਿੱਖ ਕੈਦੀ ਆਪਣੀ ਜਾਤੀ ਲੜਾਈ ਲਈ ਨਹੀਂ, ਸਗੋਂ ਕੌਮੀ ਯੁੱਧ ਕਾਰਨ ਜੇਲ੍ਹਾਂ ਵਿਚ ਬੰਦ ਹਨ। ਸਰਕਾਰਾਂ ਨੂੰ ਸਮਝਣਾ ਚਾਹੀਦਾ ਹੈ ਕਿ ਇਨ੍ਹਾਂ ਸਿੰਘਾਂ ਵੱਲੋਂ ਲਿਆ ਗਿਆ ਫੈਸਲਾ ਸਿੱਖਾਂ ਦੇ ਗੁਰਧਾਮਾਂ ਅਤੇ ਕੌਮ ਦੀ ਅਣਖ 'ਤੇ ਕੀਤੇ ਗਏ ਹਮਲਿਆਂ ਵਿੱਚੋਂ ਨਿਕਲਿਆ ਸੀ, ਇਸ ਲਈ ਬਿਨਾਂ ਸ਼ਰਤ ਬੰਦੀ ਸਿੰਘ ਤੁਰੰਤ ਰਿਹਾਅ ਕੀਤੇ ਜਾਣ।

ਆਪਣੇ ਸੰਬੋਧਨ ਦੌਰਾਨ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ ਨੇ ਕਿਹਾ ਕਿ ਪੰਥਕ ਇਕੱਤਰਤਾ ਦਾ ਇਕਜੁਟਤਾ ਵਾਲਾ ਸੁਨੇਹਾ ਸਮੁੱਚੀ ਸਿੱਖ ਕੌਮ ਲਈ ਬੇਹੱਦ ਅਹਿਮ ਹੈ ਅਤੇ ਭਵਿੱਖ ਵਿਚ ਇਸ ਲਹਿਰ ਨੂੰ ਨਿਰੰਤਰ ਤੋਰੀ ਰੱਖਣਾ ਚਾਹੀਦਾ ਹੈ। ਸ. ਬਾਦਲ ਨੇ ਕਿਹਾ ਕਿ ਸਿਆਸੀ ਵਖਰੇਵੇਂ ਇਕ ਪਾਸੇ ਹਨ, ਜਦਕਿ ਪੰਥਕ ਹਿੱਤਾਂ ਲਈ ਇਹ ਸਮੂਹਕ ਯਤਨ ਵੱਡੇ ਨਤੀਜੇ ਦੇਣਗੇ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਅਕਾਲੀ ਦਲ ਪੰਥ ਦੇ ਨਿਰਦੇਸ਼ਾਂ 'ਤੇ ਹਰ ਲੜਾਈ ਲੜਨ ਲਈ ਨਾਲ ਰਹੇਗਾ।

ਇਸ ਮੌਕੇ ਸ਼੍ਰੋਮਣੀ ਅਕਾਲੀ ਦਲ ਅੰਮ੍ਰਿਤਸਰ ਦੇ ਪ੍ਰਧਾਨ ਸ. ਸਿਮਰਨਜੀਤ ਸਿੰਘ ਮਾਨ ਨੇ ਸ਼੍ਰੋਮਣੀ ਕਮੇਟੀ ਦੇ ਯਤਨਾਂ ਦੀ ਪ੍ਰਸ਼ੰਸਾ ਕਰਦਿਆਂ ਪੰਥਕ ਕਾਰਜਾਂ ਲਈ ਸਹਿਯੋਗ ਦਾ ਭਰੋਸਾ ਦਿੱਤਾ। ਉਨ੍ਹਾਂ ਕਿਹਾ ਕਿ ਚਿਰਾਂ ਬਾਅਦ ਕੀਤਾ ਗਿਆ ਇਹ ਪੰਥਕ ਇਕੱਠ ਆਪਣੇ ਆਪ ਵਿਚ ਇਤਿਹਾਸਕ ਹੈ, ਜਿਸ 'ਤੇ ਅਵੱਸ਼ ਚੰਗੇ ਨਤੀਜੇ ਨਿਕਲਣਗੇ। ਇਸ ਮੌਕੇ ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ ਨੇ ਆਪਣੇ ਸੰਬੋਧਨ ਦੌਰਾਨ ਆਖਿਆ ਕਿ ਸਿੱਖ ਪੰਥ ਨੂੰ ਠੋਸ ਯਤਨ ਅੱਗੇ ਵਧਾਉਣ ਦੇ ਨਾਲ-ਨਾਲ ਨਿਰਣਾਇਕ ਫੈਸਲੇ ਲੈਣੇ ਚਾਹੀਦੇ ਹਨ। ਪੰਥਕ ਇਕੱਤਰਤਾ ਦੌਰਾਨ ਦਲ ਬਾਬਾ ਬਿਧੀ ਚੰਦ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ, ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਸਾਬਕਾ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਸ. ਮਨਜੀਤ ਸਿੰਘ ਜੀਕੇ, ਜਥੇਦਾਰ ਬਲਜੀਤ ਸਿੰਘ ਦਾਦੂਵਾਲ, ਤਰਨਾ ਦਲ ਵੱਲੋਂ ਬਾਬਾ ਨੌਰੰਗ ਸਿੰਘ, ਬਾਬਾ ਮਨਮੋਹਨ ਸਿੰਘ ਬਾਰਨ ਵਾਲੇ, ਕੇਂਦਰੀ ਸ੍ਰੀ ਗੁਰੂ ਸਿੰਘ ਸਭਾ ਵੱਲੋਂ ਸ. ਸੁਰਿੰਦਰ ਸਿੰਘ ਕਿਸ਼ਨਪੁਰਾ, ਚੀਫ ਖਾਲਸਾ ਦੀਵਾਨ ਵੱਲੋਂ ਸ. ਸਰਬਜੀਤ ਸਿੰਘ ਛੀਨਾ, ਭਾਈ ਰਾਜੋਆਣਾ ਦੀ ਭੈਣ ਬੀਬੀ ਕਮਲਦੀਪ ਕੌਰ, ਐਡਵੋਕੇਟ ਜਸਬੀਰ ਸਿੰਘ ਘੁੰਮਣ, ਸ. ਪਰਮਜੀਤ ਸਿੰਘ ਗਾਜੀ, ਪ੍ਰੋ. ਪ੍ਰੇਮ ਸਿੰਘ ਚੰਦੂਮਾਜਰਾ, ਸ਼੍ਰੋਮਣੀ ਕਮੇਟੀ ਦੇ ਜੂਨੀਅਰ ਮੀਤ ਪ੍ਰਧਾਨ ਪ੍ਰਿੰ: ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਫੈਡਰੇਸ਼ਨ ਆਗੂ ਭਾਈ ਗੁਰਚਰਨ ਸਿੰਘ ਗਰੇਵਾਲ, ਬੰਦੀ ਸਿੰਘਾਂ ਦੀ ਰਿਹਾਈ ਲਈ ਯਤਨਸ਼ੀਲ ਭਾਈ ਜੰਗ ਸਿੰਘ ਨੇ ਆਪਣੇ ਸੰਬੋਧਨ ਦੌਰਾਨ ਕਿਹਾ ਕਿ

ਬੰਦੀ ਸਿੰਘਾਂ ਦੀ ਰਿਹਾਈ ਲਈ ਕੀਤੇ ਜਾਣ ਵਾਲੇ ਕਾਰਜਾਂ ਵਿਚ ਕੋਈ ਵੀ ਪਿੱਛੇ ਨਹੀਂ ਹਟੇਗਾ।

ਇਕੱਤਰਤਾ 'ਚ ਸ਼੍ਰੋਮਣੀ ਪੰਥ ਅਕਾਲੀ ਬੁੱਢਾ ਦਲ ਵੱਲੋਂ ਬਾਬਾ ਜੱਸਾ ਸਿੰਘ, ਬਾਬਾ ਗੱਜਣ ਸਿੰਘ ਤਰਨਾ ਦਲ, ਬਾਬਾ ਸੁਖਵਿੰਦਰ ਸਿੰਘ ਭੂਰੀਵਾਲੇ, ਸ. ਬਲਦੇਵ ਸਿੰਘ ਸਿਰਸਾ, ਸ. ਇੰਦਰਜੀਤ ਸਿੰਘ ਜਨਰਲ ਸਕੱਤਰ ਤਖ਼ਤ ਸ੍ਰੀ ਪਟਨਾ ਸਾਹਿਬ, ਸੰਤ ਬਲਬੀਰ ਸਿੰਘ ਸੀਚੇਵਾਲ ਵੱਲੋਂ ਸ. ਸੁਰਜੀਤ ਸਿੰਘ, ਸ. ਸੁਰਜੀਤ ਸਿੰਘ ਗੁਰਦੁਆਰਾ ਸਿੰਘ ਸਭਾ ਗੋਹਲਵੜ, ਬਾਬਾ ਗੁਰਦੇਵ ਸਿੰਘ ਮੁੱਖੀ ਗੁਰਦੁਆਰਾ ਭਗਤਾਂ ਡੇਰਾ ਤਰਸਿੱਕਾ, ਸ. ਰਿਪੁਦਮਨ ਸਿੰਘ ਜਥੇਬੰਦੀ ਮੁਖੀ ਗੁਰੂ ਨਾਨਕ ਦੇਵ ਯੂਨੀਵਰਸਿਟੀ ਅੰਮ੍ਰਿਤਸਰ, ਸ. ਜਸਪ੍ਰੀਤ ਸਿੰਘ, ਸ. ਮਨਜੀਤ ਸਿੰਘ ਸੈਣੀ, ਸ. ਚਰਨਕੰਵਲ ਸਿੰਘ, ਜਥੇਦਾਰ ਬਾਬਾ ਰਘਬੀਰ ਸਿੰਘ ਖਿਆਲੇ ਵਾਲੇ, ਸ. ਜੁਗਰਾਜ ਸਿੰਘ ਸਿੱਖ ਸਟੂਡੈਂਟਸ ਫੈਡਰੇਸ਼ਨ, ਬੀਬੀ ਕਸ਼ਮੀਰ ਕੌਰ, ਬਾਬਾ ਸੁਰਜੀਤ ਸਿੰਘ ਮੋਗਾ, ਗਿਆਨੀ ਨਵਤੇਜ ਸਿੰਘ ਦਮਦਮੀ ਟਕਸਾਲ, ਬਾਬਾ ਹਰਬੇਅੰਤ ਸਿੰਘ ਮਸਤੂਆਣਾ ਸਾਹਿਬ, ਬਾਬਾ ਗੋਰਾ ਸਿੰਘ, ਬਾਬਾ ਸੁੱਚਾ ਸਿੰਘ ਕਾਰਸੇਵਾ ਕਿਲ੍ਹਾ ਸ੍ਰੀ ਅਨੰਦਪੁਰ ਸਾਹਿਬ, ਬਾਬਾ ਤੇਜਾ ਸਿੰਘ ਖੁਡੇਵਾਲਿਆ ਵੱਲੋਂ ਭਾਈ ਬਚਿੱਤਰ ਸਿੰਘ, ਬਾਬਾ ਹਰਚਰਨ ਸਿੰਘ ਨਾਨਕਸਰ ਕੁਟੀਆ ਪਟਿਆਲਾ, ਸ. ਇਕਬਾਲ ਸਿੰਘ ਤੁੰਗ ਆਵਾਜ਼ ਏ ਕੌਮ ਟੀ.ਵੀ. ਯੂਕੇ, ਬਾਗਾ ਜੋਰਾ ਸਿੰਘ ਬੱਦਨੀਕਲਾਂ ਮੋਗਾ ਵੱਲੋਂ ਬਾਬਾ ਗੁਰਮੀਤ ਸਿੰਘ ਤੇ ਬਾਬਾ ਰਾਮ ਸਿੰਘ, ਬਾਬਾ ਅਨਹਦਰਾਜ ਸਿੰਘ ਲੁਧਿਆਣਾ, ਸੰਪ੍ਰਦਾਇ ਨਿਰਮਲ ਭੇਖ ਸੁਲਤਾਨਪੁਰ ਲੋਧੀ ਸ. ਕੁਲਬੀਰ ਸਿੰਘ, ਸ. ਜਿੰਦਰ ਸਿੰਘ ਔਜਲਾ ਕਪੂਰਥਲਾ, ਬੀਬੀ ਸੋਨੀਆ ਅੰਮ੍ਰਿਤਸਰ, ਸ. ਖੁਸ਼ਹਾਲ ਸਿੰਘ ਚੰਡੀਗੜ੍ਹ, ਬਾਬਾ ਬਲਦੇਵ ਸਿੰਘ ਸੰਪ੍ਰਦਾ ਬਾਬਾ ਬਿਧੀ ਚੰਦ ਛੀਨਾ ਰੋਪੜ, ਬੀਬੀ ਮਨਦੀਪ ਕੌਰ ਬਰਨਾਲਾ, ਬਾਬਾ ਤੀਰਥ ਸਿੰਘ ਸ੍ਰੀ ਅਨੰਦਪੁਰ ਸਾਹਿਬ, ਬਾਬਾ ਮੇਜਰ ਸਿੰਘ ਵਾਂ, ਬੀਬੀ ਰਮਨਦੀਪ ਕੌਰ ਨੌਰੰਗ ਸਕਾਲਰ ਪੰਜਾਬੀ ਯੂਨੀਵਰਸਿਟੀ ਪਟਿਆਲਾ, ਭਾਈ ਅੰਮ੍ਰਿਤਪਾਲ ਸਿੰਘ ਗੁਰੂ ਗੋਬਿੰਦ ਸਿੰਘ ਗਤਕਾ ਅਖਾੜਾ, ਬਾਬਾ ਮਹਿੰਦਰਪਾਲ ਸਿੰਘ ਕਪੂਰਥਲਾ, ਬਾਬਾ ਸੁੱਖਾ ਸਿੰਘ ਕਾਰਸੇਵਾ ਸਰਹਾਲੀ, ਬਾਬਾ ਮੇਜਰ ਸਿੰਘ ਕੋਟ ਖਾਲਸਾ ਅੰਮ੍ਰਿਤਸਰ, ਸ. ਭੁਪਿੰਦਰ ਸਿੰਘ ਸੇਖੂਪੁਰਾ ਪਟਿਆਲਾ, ਸ. ਲਖਵਿੰਦਰ ਸਿੰਘ ਤਰਨ ਤਾਰਨ, ਬਾਬਾ ਸਤਨਾਮ ਸਿੰਘ ਕਿਲ੍ਹਾ ਅਨੰਦਗੜ੍ਹ ਸਾਹਿਬ, ਬੀਬੀ ਹਰਮੀਤ ਕੌਰ ਖਾਲਸਾ ਰਾਜਿਸਥਾਨ, ਬਾਬਾ ਪੰਜਾਬ ਸਿੰਘ ਮਿਸਲ ਤਰਨਾ ਦਲ ਸੁਲਤਾਨਵਿੰਡ, ਸ. ਜੰਗ ਸਿੰਘ ਬੰਦੀ ਸਿੰਘ ਰਿਹਾਈ ਮੋਰਚਾ ਲੁਧਿਆਣਾ, ਬੀਬੀ ਜਸਵਿੰਦਰ ਕੌਰ ਸੋਹਲ, ਸ. ਦਲਬੀਰ ਸਿੰਘ, ਰਾਣਾ ਕੰਵਰਪ੍ਰਤਾਪ ਸਿੰਘ ਜੀਰਾ, ਭਾਈ ਮਨਜੀਤ ਸਿੰਘ ਦਿੱਲੀ, ਬਾਬਾ ਸੇਵਾ ਸਿੰਘ ਖਡੂਰ ਸਾਹਿਬ ਵਾਲਿਆਂ ਵੱਲੋਂ ਭਾਈ ਗੁਰਪ੍ਰੀਤ ਸਿੰਘ, ਸ. ਗੁਰਨਾਮ ਸਿੰਘ, ਬਾਬਾ ਜਗਜੀਤ ਸਿੰਘ ਮੋਗਾ, ਸ. ਸਰਬਜੀਤ ਸਿੰਘ ਹੰਸਾਲੀ ਵਾਲੇ, ਬਾਬਾ ਤ੍ਰਿਲੋਕ ਸਿੰਘ ਖਿਆਲਾ ਵਾਲੇ, ਬਾਬਾ ਬਲਦੇਵ ਸਿੰਘ, ਬੀਬੀ ਕਮਲਦੀਪ ਕੌਰ ਭੈਣ ਭਾਈ ਬਲਵੰਤ ਸਿੰਘ ਰਾਜੋਆਣਾ, ਭਾਈ ਬਲਜਿੰਦਰ ਸਿੰਘ ਪਰਵਾਨਾ ਦੀ ਧਰਮ ਪਤਨੀ ਬੀਬੀ ਰਮਨਦੀਪ ਕੌਰ, ਸ. ਰਵਿੰਦਰ ਸਿੰਘ ਸਾਬਕਾ ਵਿਧਾਇਕ, ਭਗਤ ਮਿਲਖਾ ਸਿੰਘ ਫਿਰੋਜ਼ਪੁਰ, ਬਾਬਾ ਹਾਕਮ ਸਿੰਘ ਕਾਰਸੇਵਾ ਸਰਹਾਲੀ, ਬਾਬਾ ਬਲਦੇਵ ਸਿੰਘ ਜੋਗੇਵਾਲਾ, ਸ. ਗੁਰਪ੍ਰਤਾਪ ਸਿੰਘ ਟਿੱਕਾ, ਭਾਈ ਅਮਰਬੀਰ ਸਿੰਘ ਢੋਟ, ਬਾਬਾ ਅਮੀਰ ਸਿੰਘ ਮੁੱਖੀ ਜਵੱਦੀ ਟਕਸਾਲ, ਸ. ਪਲਵਿੰਦਰ ਸਿੰਘ ਬਟਾਲਾ, ਭਾਈ ਅਮਨਪ੍ਰੀਤ ਸਿੰਘ ਤਰਨ ਤਾਰਨ, ਬਾਬਾ ਸੁਖਵਿੰਦਰ ਸਿੰਘ ਮਲਕਪੁਰ, ਸ. ਹਰਜਿੰਦਰ ਸਿੰਘ, ਬਾਬਾ ਬਲਦੇਵ ਸਿੰਘ, ਬਾਬਾ ਲਾਲ ਸਿੰਘ ਤਰਨਾ ਦਲ, ਬਾਬਾ ਸਤਨਾਮ ਸਿੰਘ ਖਾਪੜਖੇੜੀ, ਬਾਬਾ ਬਲਦੇਵ ਸਿੰਘ ਵੱਲ੍ਹਾ, ਬਾਬਾ ਲੱਖਾ ਸਿੰਘ ਨਾਨਕਸਰ ਲੁਧਿਆਣਾ, ਬਾਬਾ ਹਰਚੰਦ ਸਿੰਘ ਮਾੜੀ ਕੰਬੋਕੇ, ਬਾਬਾ ਹਰਜਿੰਦਰ ਸਿੰਘ ਸੰਪ੍ਰਦਾ ਬਾਬਾ ਬੋਤਾ ਸਿੰਘ ਬਾਬਾ ਗਰਜਾ ਸਿੰਘ, ਬਾਬਾ ਦਰਸ਼ਨ ਸਿੰਘ ਟਾਹਲਾ ਸਾਹਿਬ ਵਾਲੇ, ਭਾਈ ਮਧੂਪਾਲ ਸਿੰਘ ਗੋਗਾ, ਭਾਈ ਸਰਵਨ ਸਿੰਘ ਮਾਹਲ, ਬਾਬਾ ਗੁਰਦੇਵ ਸਿੰਘ ਕੁੱਲੀ ਵਾਲੇ, ਬਾਬਾ

ਗੁਰਦਿਆਲ ਸਿੰਘ ਟਾਂਡੇ ਵਾਲੇ, ਭਾਈ ਦਵਿੰਦਰ ਸਿੰਘ ਜਨਰਲ ਸਕੱਤਰ ਆਲ ਇੰਡੀਆ ਸਿੱਖ ਸਟੂਡੈਂਟ ਫੈਡਰੇਸ਼ਨ, ਸਟੱਡੀ ਸਰਕਲ ਵੱਲੋਂ ਸ. ਗੁਰਮੀਤ ਸਿੰਘ ਆਨਰੇਰੀ ਸਕੱਤਰ ਸ੍ਰੀ ਅਕਾਲ ਤਖ਼ਤ ਸਾਹਿਬ, ਸ. ਜਗਦੀਸ਼ ਸਿੰਘ ਬਰਾੜ ਚੇਅਰਮੈਨ ਸ਼੍ਰੋਮਣੀ ਗਤਕਾ ਫੈਡਰੇਸ਼ਨ ਆਲ ਇੰਡੀਆ, ਗੁਰਦੁਆਰਾ ਰਾਮਪੁਰ ਖੇੜਾ ਵਾਲਿਆਂ ਵੱਲੋਂ ਸ. ਸੁਖਬੀਰ ਸਿੰਘ, ਬਾਬਾ ਨਿਹਾਲ ਸਿੰਘ ਵੱਲੋਂ ਬਾਬਾ ਨੋਰੰਗ ਸਿੰਘ, ਹਰਖੋਵਾਲ ਵੱਲੋਂ ਬਾਬਾ ਅਮਰਜੀਤ ਸਿੰਘ, ਸ. ਬਲਵੰਤ ਸਿੰਘ ਗੋਪਾਲਾ, ਸ. ਸਰਬਜੀਤ ਸਿੰਘ ਛੀਨਾ, ਬਾਬਾ ਹਰਜਿੰਦਰ ਸਿੰਘ ਮੁਕਤਸਰ ਸਾਹਿਬ, ਬਾਬਾ ਜਸਵਿੰਦਰ ਸਿੰਘ ਹੁਸ਼ਿਆਰਪੁਰ, ਬਾਬਾ ਅਵਤਾਰ ਸਿੰਘ ਜੋਹਲ, ਬਾਬਾ ਹਰੀਪਾਲ ਸਿੰਘ ਪਾਂਡਵਾ, ਟਹਿਲ ਨਾਥ ਨੰਗਲ ਖੇੜਾ ਫਗਵਾੜਾ, ਐਡਵੋਕੇਟ ਜਸਬੀਰ ਸਿੰਘ ਘੁੰਮਣ, ਬਾਬਾ ਜਗਜੀਤ ਸਿੰਘ ਲੋਪੋ ਵੱਲੋਂ ਸ. ਹਰਨਾਮ ਸਿਮਘ, ਸ. ਹਰਵਿੰਦਰ ਸਿੰਘ, ਸ. ਜਸਵਿੰਦਰ ਸਿੰਘ, ਸ. ਮਨਪ੍ਰੀਤ ਸਿੰਘ, ਸ. ਜਸਕਰਨ ਸਿੰਘ ਕਾਹਨ ਸਿੰਘ ਵਾਲਾ, ਸ. ਹਰਪਾਲ ਸਿੰਘ ਬਲੇਰ, ਬਾਬਾ ਅਵਤਾਰ ਸਿੰਘ ਧੱਤਲ, ਅਕਾਲੀ ਆਗੂ ਸ. ਪ੍ਰੇਮ ਸਿੰਘ ਚੰਦੂਮਾਜਰਾ, ਸ. ਬਲਵਿੰਦਰ ਸਿੰਘ ਭੂੰਦੜ, ਸ. ਸੁਰਜੀਤ ਸਿੰਘ ਰੱਖੜਾ, ਸ. ਦਲਜੀਤ ਸਿੰਘ ਚੀਮਾ, ਸ. ਵਿਰਸਾ ਸਿੰਘ ਵਲਟੋਹਾ, ਸ. ਗੁਲਜ਼ਾਰ ਸਿੰਘ ਰਣੀਕੇ, ਸ. ਹੀਰਾ ਸਿੰਘ ਗਾਬੜੀਆ, ਸ. ਸਿਕੰਦਰ ਸਿੰਘ ਮਲੂਕਾ, ਸ. ਰਵਿੰਦਰ ਸਿੰਘ ਬ੍ਰਹਮਪੁਰਾ, ਸ. ਕਰਨੈਲ ਸਿੰਘ ਪੀਰ ਮੁਹੰਮਦ, ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਭਾਈ ਗੋਬਿੰਦ ਸਿੰਘ ਲੌਂਗੋਵਾਲ, ਬੀਬੀ ਜਗੀਰ ਕੌਰ, ਸ. ਅਲਵਿੰਦਰਪਾਲ ਸਿੰਘ ਪੱਖੋਕੇ, ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਅਮਰਜੀਤ ਸਿੰਘ ਬੰਡਾਲਾ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਸਰਵਨ ਸਿੰਘ ਕੁਲਾਰ, ਬੀਬੀ ਗੁਰਪ੍ਰੀਤ ਕੌਰ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਰਾਜਿੰਦਰ ਸਿੰਘ ਮਹਿਤਾ, ਸ. ਸੁਰਜੀਤ ਸਿੰਘ ਭਿੱਟੇਵੱਡ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਨਵਤੇਜ ਸਿੰਘ ਕਾਉਣੀ, ਸ. ਗੁਰਬਚਨ ਸਿੰਘ ਕਰਮੂਵਾਲਾ, ਭਾਈ ਰਾਮ ਸਿੰਘ, ਸ. ਬਾਵਾ ਸਿੰਘ ਗੁਮਾਨਪੁਰਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਬਲਜੀਤ ਸਿੰਘ ਜਲਾਲਉਸਮਾਂ, ਸ. ਅਮਰਜੀਤ ਸਿੰਘ ਭਲਾਈਪੁਰ, ਬਾਬਾ ਬੂਟਾ ਸਿੰਘ, ਸ. ਕੌਰ ਸਿੰਘ ਫ਼ਾਜ਼ਿਲਕਾ, ਸ. ਦਰਸ਼ਨ ਸਿੰਘ ਜਲਾਲਾਬਾਦ, ਸ. ਗੁਰਨਾਮ ਸਿੰਘ ਜੱਸਲ, ਸ. ਗੁਰਮੀਤ ਸਿੰਘ ਬੂਹ, ਸ. ਸਰਵਣ ਸਿੰਘ ਕੁਲਾਰ, ਬੀਬੀ ਜੋਗਿੰਦਰ ਕੌਰ, ਸ. ਅਮਰੀਕ ਸਿੰਘ ਸ਼ਾਹਪੁਰ, ਸ. ਅਜਮੇਰ ਸਿੰਘ ਖੇੜਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਖੁਸ਼ਵਿੰਦਰ ਸਿੰਘ ਭਾਟੀਆ, ਬਾਬਾ ਟੇਕ ਸਿੰਘ ਧਨੋਲਾ ਬਰਨਾਲਾ, ਬੀਬੀ ਜੋਗਿੰਦਰ ਕੌਰ ਧਰਮਕੋਟ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਜਸਬੀਰ ਸਿੰਘ ਮੱਤੇਵਾਲ, ਬੀਬੀ ਬਲਵਿੰਦਰ ਕੌਰ, ਬੀਬੀ ਰਣਜੀਤ ਕੌਰ ਦਿੱਲੀ, ਸ. ਰਤਨ ਸਿੰਘ ਜੱਫਰਵਾਲ, ਸ. ਚਰਨਜੀਤ ਸਿੰਘ ਕਾਲੇਵਾਲ, ਸ. ਗੁਰਲਾਲ ਸਿੰਘ ਫ਼ਤਹਿਗੜ੍ਹ, ਸ. ਸੁਰਜੀਤ ਸਿੰਘ ਤੁਗਲਵਾਲ, ਸ਼੍ਰੋਮਣੀ ਕਮੇਟੀ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਗੁਰਿੰਦਰ ਸਿੰਘ ਮਥਰੇਵਾਲ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸਾਬਕਾ ਸਕੱਤਰ ਸ. ਬਲਵਿੰਦਰ ਸਿੰਘ ਜੌੜਾਸਿੰਘਾ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਮਹਿੰਦਰ ਸਿੰਘ ਆਹਲੀ ਆਦਿ ਮੌਜੂਦ ਸਨ। ੧੧ ਮਈ

# ਸਰਹਿੰਦ ਫ਼ਤਹਿ ਦਿਵਸ ਮੌਕੇ ਸ਼੍ਰੋਮਣੀ ਕਮੇਟੀ ਨੇ ਕਰਵਾਏ ਗਤਕਾ ਮੁਕਾਬਲੇ

ਸ੍ਰੀ ਫਤਹਿਗੜ੍ਹ ਸਾਹਿਬ- ਸਰਹਿੰਦ ਫਤਹਿ ਦਿਵਸ ਮੌਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ

*(ਬਾਕੀ ਪੰਨਾ ੩੧ 'ਤੇ)*



ਸ਼੍ਰੋਮਣੀ ਕਮੇਟੀ ਦੇ ਮੁੱਖ ਦਫਤਰ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸੱਦੀ ਪੰਥਕ ਇਕੱਤਰਤਾ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਸਮੂਹ ਸਿੱਖ ਜਥੇਬੰਦੀਆਂ। (11 ਮਈ)



ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਗਠਿਤ ਕੀਤੀ ਗਈ 11 ਮੈਂਬਰੀ ਉੱਚ-ਤਾਕਤੀ ਕਮੇਟੀ ਦੀ ਦਫਤਰ ਸ਼੍ਰੋਮਣੀ ਕਮੇਟੀ ਵਿਖੇ ਹੋਈ ਪਹਿਲੀ ਇਕੱਤਰਤਾ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਸ਼੍ਰੋਮਣੀ ਅਕਾਲੀ ਦਲ ਅੰਮ੍ਰਿਤਸਰ ਦੇ ਪ੍ਰਧਾਨ ਸ. ਸਿਮਰਨਜੀਤ ਸਿੰਘ ਮਾਨ ਵੱਲੋਂ ਸ. ਜਸਕਰਨ ਸਿੰਘ ਕਾਹਨ ਸਿੰਘ ਵਾਲਾ, ਸਿੱਖ ਪ੍ਰਚਾਰਕ ਬਾਬਾ ਬਲਜੀਤ ਸਿੰਘ ਦਾਦੂਵਾਲ, ਦਿੱਲੀ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਸ਼੍ਰੋਮਣੀ ਅਕਾਲੀ ਦਲ ਦਿੱਲੀ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀ.ਕੇ., ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਵਤਾਰ ਸਿੰਘ ਹਿੱਤ ਅਤੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਪ੍ਰਬੰਧਕੀ ਬੋਰਡ ਦੇ ਪ੍ਰਧਾਨ ਸ. ਭੁਪਿੰਦਰ ਸਿੰਘ ਮਿਨਹਾਸ ਵੱਲੋਂ ਸ. ਪਰਮਜੋਤ ਸਿੰਘ ਚਾਹਲ । (19 ਮਈ)



ਸਰਹਿੰਦ ਫਤਹਿ ਦਿਵਸ ਮੌਕੇ ਗੁਰਦੁਆਰਾ ਸਾਹਿਬ ਚੱਪੜਚਿੜੀ ਤੋਂ ਗੁਰਦੁਆਰਾ ਸ੍ਰੀ ਫ਼ਤਹਿਗੜ੍ਹ ਸਾਹਿਬ ਤੱਕ ਸਜਾਏ ਗਏ ਫਤਹਿ ਮਾਰਚ ਦੀ ਆਰੰਭਤਾ ਸਮੇਂ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅਕਾਲੀ ਆਗੂ ਸ. ਪ੍ਰੇਮ ਸਿੰਘ ਚੰਦੂਮਾਜਰਾ, ਹੈਡ ਗ੍ਰੰਥੀ ਗਿਆਨੀ ਹਰਪਾਲ ਸਿੰਘ, ਮੈਂਬਰ ਸ. ਅਵਤਾਰ ਸਿੰਘ ਰਿਆ, ਸ. ਚਰਨਜੀਤ ਸਿੰਘ ਕਾਲੇਵਾਲ, ਬੀਬੀ ਪਰਮਜੀਤ ਕੌਰ ਲਾਂਡਰਾਂ, ਸ. ਸਿਮਰਨਜੀਤ ਸਿੰਘ ਚੰਦੂਮਾਜਰਾ, ਮੀਤ ਸਕੱਤਰ ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਲਖਬੀਰ ਸਿੰਘ ਤੇ ਹੋਰ। (12 ਮਈ)



ਮਾਤਾ ਸੁੰਦਰ ਕੌਰ ਜੀ ਦੇ ਜਨਮ ਦਿਹਾੜੇ ਮੌਕੇ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਸਮਾਗਮ ਦੌਰਾਨ ਅਰਦਾਸ ਵਿਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਸ. ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਤੇ ਸੰਗਤਾਂ। (5 ਮਈ)



ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਸਾਕੇ ਦੇ ਸ਼ਹੀਦਾਂ ਦੀ ਯਾਦ 'ਚ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਕਰਵਾਏ ਗੁਰਮਤਿ ਸਮਾਗਮ ਦੌਰਾਨ ਸੰਬੋਧਨ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਬਾਬਾ ਨਿਹਾਲ ਸਿੰਘ ਹਰੀਆਂਵੇਲਾਂ, ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਭਾਈ ਰਾਮ ਸਿੰਘ, ਐਡਵੋਕੇਟ ਸ. ਭਗਵੰਤ ਸਿੰਘ ਸਿਆਲਕਾ, ਸ. ਜਰਨੈਲ ਸਿੰਘ ਕਰਤਾਰਪੁਰ, ਭਾਈ ਅਜਾਇਬ ਸਿੰਘ ਅਭਿਆਸੀ, ਬੀਬੀ ਜਸਪਾਲ ਕੌਰ, ਅਧਿਕਾਰੀ ਤੇ ਸੰਗਤਾਂ (22 ਮਈ)



ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਜਥੇਦਾਰ ਤੋਤਾ ਸਿੰਘ ਨੂੰ ਸ਼ਰਧਾਂਜਲੀ ਅਰਪਣ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਅੰਤ੍ਰਿੰਗ ਮੈਂਬਰ, ਮੈਂਬਰਾਨ, ਅਧਿਕਾਰੀ ਤੇ ਸਮੂਹ ਕਰਮਚਾਰੀ। (22 ਮਈ)



ਸ਼੍ਰੋਮਣੀ ਕਮੇਟੀ ਦੇ ਦਫਤਰ ਵਿਖੇ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਮੌਕੇ ਪ੍ਰਧਾਨਗੀ ਕਰਦੇ ਹੋਏ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਹਾਜ਼ਰ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ ਤੇ ਸ. ਤੇਜਿੰਦਰ ਸਿੰਘ ਪੱਡਾ, ਇੰਚਾਰਜ ਸ. ਹਰਭਜਨ ਸਿੰਘ ਵਕਤਾ ਤੇ ਸ. ਵਰਿੰਦਰ ਸਿੰਘ ਠਰੂ ਤੇ ਹੋਰ। । (17 ਮਈ)



ਸ਼ਤਾਬਦੀਆਂ ਸਬੰਧੀ ਕਮੇਟੀ ਦੀ ਇਕੱਤਰਤਾ 'ਚ ਸ਼ਾਮਲ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਪ੍ਰਧਾਨ ਸ਼੍ਰੋਮਣੀ ਕਮੇਟੀ, ਸ. ਰਘੂਜੀਤ ਸਿੰਘ ਵਿਰਕ ਸੀਨੀ:ਮੀਤ ਪ੍ਰਧਾਨ, ਪ੍ਰਿੰ: ਸੁਰਿੰਦਰ ਸਿੰਘ ਜੂਨੀ:ਮੀਤ ਪ੍ਰਧਾਨ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਵਧੀਕ ਸਕੱਤਰ ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਹੋਰ। (27 ਮਈ)



ਸ੍ਰੀ ਦਰਬਾਰ ਸਾਹਿਬ ਦੇ ਇਨਫਰਮੇਸ਼ਨ ਦਫਤਰ ਵਿਖੇ ਪਾਕਿਸਤਾਨ ਤੋਂ ਪੁੱਜੇ ਸਿੱਖ ਜਥੇ ਦੇ ਆਗੂ ਸ. ਪ੍ਰੀਤਮ ਸਿੰਘ ਅਤੇ ਹੋਰਾਂ ਨੂੰ ਸਨਮਾਨਿਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਨਾਲ ਹਨ ਮੈਂਬਰ ਸ. ਜਗਸੀਰ ਸਿੰਘ ਮਾਂਗਿਆਣਾ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਤੇਜਿੰਦਰ ਸਿੰਘ ਪੱਡਾ ਤੇ ਹੋਰ। (3 ਮਈ)



ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਮੀਡੀਆ ਨਾਲ ਗੱਲਬਾਤ ਕਰਦੇ ਹੋਏ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ। ਨਾਲ ਹਨ ਸ਼੍ਰੋਮਣੀ ਕਮੇਟੀ ਮੈਂਬਰ ਅਤੇ ਅਧਿਕਾਰੀ। (5 ਮਈ)




ਸਰਹਿੰਦ ਫਤਹਿ ਦਿਵਸ ਮੌਕੇ ਕਰਵਾਏ ਗਏ ਗੱਤਕਾ ਮੁਕਾਬਲਿਆਂ ਦੀ ਆਰੰਭਤਾ ਮੌਕੇ ਪ੍ਰੋ. ਕਿਰਪਾਲ ਸਿੰਘ ਬਡੂੰਗਰ ਸਾਬਕਾ ਪ੍ਰਧਾਨ ਸ਼੍ਰੋਮਣੀ ਕਮੇਟੀ, ਜਥੇਦਾਰ ਕਰਨੈਲ ਸਿੰਘ ਪੰਜੋਲੀ ਜਨਰਲ ਸਕੱਤਰ, ਮੈਨੇਜਰ ਸ. ਭਗਵੰਤ ਸਿੰਘ ਧੰਘੇੜਾ, ਸ. ਨੱਥਾ ਸਿੰਘ ਤੇ ਹੋਰ। (13 ਮਈ)



ਗੁਰਦੁਆਰਾ ਸਾਹਿਬ ਦੇ ਪ੍ਰਬੰਧਕਾਂ ਨੂੰ ਧਰਮ ਪ੍ਰਚਾਰ ਕਮੇਟੀ ਵੱਲੋਂ ਸਹਾਇਤਾ ਰਾਸ਼ੀ ਦਾ ਚੈੱਕ ਸੌਂਪਦੇ ਹੋਏ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ ਤੇ ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ। (13 ਮਈ)



ਸ੍ਰੀ ਗੁਰੂ ਹਰਿਗੋਬਿੰਦ ਸਾਹਿਬ ਦੇ ਗੁਰਗੱਦੀ ਦਿਵਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਮਾਗਮ ਦੌਰਾਨ ਹਾਜ਼ਰ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ, ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਸ. ਸੁਖਬੀਰ ਸਿੰਘ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਤੇ ਸੰਗਤਾਂ। (19 ਮਈ)



ਸ਼੍ਰੋਮਣੀ ਕਮੇਟੀ ਦੇ ਸੇਵਾ ਮੁਕਤ ਹੋਏ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਮਹਿੰਦਰ ਸਿੰਘ ਆਹਲੀ ਅਤੇ ਹੋਰਨਾਂ ਮੁਲਾਜ਼ਮਾਂ ਨੂੰ ਭਲਾਈ ਫੰਡ ਸਕੀਮ ਤਹਿਤ ਸਨਮਾਨਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ ਤੇ ਭਾਈ ਮਨਜੀਤ ਸਿੰਘ ਅਤੇ ਮੁਲਾਜ਼ਮ ਸਾਥੀਆਂ ਨਾਲ ਯਾਦਗਾਰੀ ਤਸਵੀਰ। (25 ਮਈ)



ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਪੁੱਜਣ ਸਮੇਂ ਭਾਰਤ ਵਿਚ ਫਿਨਲੈਂਡ ਦੇ ਰਾਜਦੂਤ ਮੈਡਮ ਰਿਤਵਾ ਕਉਕੂ ਨੂੰ ਇਨਫਰਮੇਸ਼ਨ ਦਫਤਰ ਵਿਖੇ ਸਨਮਾਨਤ ਕਰਦੇ ਹੋਏ ਵਧੀਕ ਮੈਨੇਜਰ ਸ. ਸਤਨਾਮ ਸਿੰਘ, ਸੂਚਨਾ ਅਧਿਕਾਰੀ ਸ. ਸਰਬਜੀਤ ਸਿੰਘ ਤੇ ਸ. ਰਣਧੀਰ ਸਿੰਘ। (27 ਮਈ)




ਐਚਪੀ ਕੰਪਨੀ ਦੇ ਅਧਿਕਾਰੀ ਲੰਗਰ ਸ੍ਰੀ ਗੁਰੂ ਰਾਮਦਾਸ ਲਈ ਸੁਰੱਖਿਆ ਉਪਕਰਨ ਤੇ ਭਾਰ ਤੋਲਣ ਵਾਲਾ ਕੰਡਾ ਭੇਟ ਕਰਨ ਸਮੇਂ ਸ਼੍ਰੋਮਣੀ ਕਮੇਟੀ ਦੇ ਵਧੀਕ ਸਕੱਤਰ ਸ. ਪ੍ਰਤਾਪ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ ਤੇ ਮੈਨੇਜਰ ਸ. ਸਤਨਾਮ ਸਿੰਘ ਮਾਂਗਾਸਰਾਏ। (1 ਜੂਨ)



ਸ਼੍ਰੋਮਣੀ ਕਮੇਟੀ ਦਫਤਰ ਵਿਖੇ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰ: ਸੁਰਿੰਦਰ ਸਿੰਘ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਅਤੇ ਅੰਤ੍ਰਿੰਗ ਕਮੇਟੀ ਦੇ ਮੈਂਬਰ। (4 ਜੂਨ)



ਉੱਤਰ ਪ੍ਰਦੇਸ਼ ਸਿੱਖ ਮਿਸ਼ਨ ਹਾਪੜ ਵੱਲੋਂ ਮੀਰੀ ਪੀਰੀ ਅਕੈਡਮੀ ਨਵਾਬਗੰਜ ਬਿਲਾਸਪੁਰ ਵਿਖੇ ਬੱਚਿਆਂ ਤੇ ਨੌਜਵਾਨਾਂ ਦੇ ਲਗਾਏ ਗਏ 7 ਦਿਨਾਂ ਗੁਰਮਤਿ ਕੈਂਪ ਸਮੇਂ ਬੱਚਿਆਂ ਨੂੰ ਸਨਮਾਨਿਤ ਕਰਦੇ ਹੋਏ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਤੇ ਹੋਰ। (3 ਜੂਨ)



ਜੂਨ 1984 ਦੇ ਫ਼ੌਜੀ ਹਮਲੇ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੋਲੀ ਲੱਗਣ ਕਾਰਨ ਜ਼ਖ਼ਮੀ ਹੋਏ ਪਾਵਨ ਸਰੂਪ ਸੰਗਤਾਂ ਨੂੰ ਦਰਸ਼ਨ ਕਰਵਾਉਣ ਲਈ ਸ਼ੁਸੋਭਿਤ ਕਰਨ ਸਮੇਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ੍ਰੀ ਅਕਾਲ ਤਖਤ ਸਾਹਿਬ ਦੇ ਹੈਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਅਤੇ ਹੋਰ। (4 ਜੂਨ)



ਜੂਨ 1984 ਦੇ ਘੱਲੂਘਾਰੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਮੌਕੇ ਅਰਦਾਸ 'ਚ ਸ਼ਾਮਲ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਸ. ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ ਅਤੇ ਹੋਰ। (4 ਜੂਨ)



ਧਰਮ ਪ੍ਰਚਾਰ ਕਮੇਟੀ ਦੇ ਸ਼ਹੀਦ ਸਿੱਖ ਮਿਸ਼ਨਰੀ ਕਾਲਜ, ਸ੍ਰੀ ਅੰਮ੍ਰਿਤਸਰ ਵੱਲੋਂ ਹਲਕਾ ਅਟਾਰੀ ਦੇ 17 ਪਿੰਡਾਂ ਵਿਚ ਲਗਾਏ ਗਏ 18 ਰੋਜ਼ਾ ਗੁਰਮਤਿ ਸਿਖਲਾਈ ਕੈਂਪ ਦੀ ਸਮਾਪਤੀ ਸਮੇਂ ਗੁਰਦੁਆਰਾ ਸੰਨ੍ਹ ਸਾਹਿਬ ਬਾਸਰਕੇ ਗਿੱਲਾਂ ਵਿਖੇ ਕਰਵਾਏ ਗਏ ਸਮਾਗਮ ਸਮੇਂ ਕੈਂਪਾਂ ਵਿਚ ਭਾਗ ਲੈਣ ਵਾਲੇ ਸਿੱਖਿਆਰਥੀਆਂ ਨੂੰ ਸਨਮਾਨਿਤ ਕਰਦੇ ਹੋਏ ਮੈਂਬਰ ਜਥੇਦਾਰ ਮੰਗਵਿੰਦਰ ਸਿੰਘ ਖਾਪੜਖੇੜੀ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ, ਕਾਲਜ ਦੇ ਪ੍ਰਿੰਸੀਪਲ ਬੀਬੀ ਮਨਜੀਤ ਕੌਰ ਤੇ ਹੋਰ। (8 ਜੂਨ)




ਬਾਬਾ ਜੀਤ ਸਿੰਘ ਜੌਹਲਾਂ ਵਾਲਿਆਂ ਵੱਲੋਂ ਲੰਗਰ ਸ੍ਰੀ ਗੁਰੂ ਰਾਮਦਾਸ ਜੀ ਲਈ 127 ਕੁਇੰਟਲ ਕਣਕ ਤੇ 1 ਲੱਖ 13 ਹਜ਼ਾਰ ਰੁਪਏ ਭੇਟ। (1 ਜੂਨ)



ਇੰਗਲੈਂਡ ਦੇ ਐਮ.ਪੀ. ਸ. ਤਨਮਨਜੀਤ ਸਿੰਘ ਢੇਸੀ ਅਤੇ ਪਰਿਵਾਰਕ ਮੈਂਬਰਾਂ ਦਾ ਸੂਚਨਾ ਕੇਂਦਰ ਵਿਖੇ ਸਨਮਾਨ ਕਰਦੇ ਹੋਏ ਮੀਤ ਸਕੱਤਰ ਸ. ਤੇਜਿੰਦਰ ਸਿੰਘ ਪੱਡਾ, ਸੂਚਨਾ ਅਧਿਕਾਰੀ ਸ. ਜਸਵਿੰਦਰ ਸਿੰਘ ਜੱਸੀ ਤੇ ਹੋਰ। (12 ਅਪ੍ਰੈਲ)




ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਰਾਏਪੁਰ ਅਰਾਈਆਂ ਦੇ ਗੁਰਦੁਆਰਾ ਸਾਹਿਬ ਲਈ ਭੇਟਾ ਰਹਿਤ ਧਾਰਮਿਕ ਸਾਹਿਤ ਸੌਂਪਦੇ ਹੋਏ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਅਵਤਾਰ ਸਿੰਘ ਰਿਆ ਅਤੇ ਹਾਜ਼ਰ ਸ਼ਖ਼ਸੀਅਤਾਂ।

(ਪੰਨਾ ੧੮ ਦਾ ਬਾਕੀ)

ਸ਼੍ਰੋਮਣੀ ਗੱਤਕਾ ਫੈਡਰੇਸ਼ਨ ਆਫ ਇੰਡੀਆ ਦੇ ਸਹਿਯੋਗ ਨਾਲ ਗੱਤਕਾ ਮੁਕਾਬਲੇ ਕਰਵਾਏ ਗਏ, ਜਿਨ੍ਹਾਂ ਵਿਚ ਪੰਜਾਬ, ਹਰਿਆਣਾ ਅਤੇ ਦਿੱਲੀ ਦੀਆਂ ਚੌਣਵੀਆਂ ਗਤਕਾ ਟੀਮਾਂ ਨੇ ਹਿੱਸਾ ਲਿਆ। ਮੁਕਾਬਲਿਆਂ ਦੀ ਆਰੰਭਤਾ ਅਰਦਾਸ ਨਾਲ ਹੋਈ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ, ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਤੇ ਅਕਾਲੀ ਆਗੂ ਸ. ਜਗਦੀਪ ਸਿੰਘ ਚੀਮਾ ਨੇ ਗਤਕਾ ਟੀਮਾਂ ਦੀ ਹੌਸਲਾ ਅਫਜਾਈ ਕੀਤੀ। ਸ਼੍ਰੋਮਣੀ ਕਮੇਟੀ ਦੇ ਸਾਬਕਾ ਪ੍ਰਧਾਨ ਪ੍ਰੋ. ਕਿਰਪਾਲ ਸਿੰਘ ਬਡੂੰਗਰ ਨੇ ਸੰਬੋਧਨ ਕਰਦਿਆਂ ਕਿਹਾ ਕਿ ਬਾਬਾ ਬੰਦਾ ਸਿੰਘ ਬਹਾਦਰ ਦੁਆਰਾ ਚਪੜਚਿੜੀ ਵਿਖੇ ਹਕੂਮਤ ਨੂੰ ਹਰਾ ਕੇ ਸਰਹਿੰਦ ਵਿਖੇ ਪਹੁੰਚਣ ਦੀ ਯਾਦ ਵਿਚ ਸਿੱਖ ਪੰਥ ਵੱਲੋਂ ਫਤਹਿ ਮਾਰਚ ਕੀਤਾ ਜਾਂਦਾ ਹੈ, ਜੋ ਗੁਰਦੁਆਰਾ ਫਤਹਿਗੜ੍ਹ ਸਾਹਿਬ ਵਿਖੇ ਸੰਪੂਰਨ ਹੁੰਦਾ ਹੈ। ਉਨ੍ਹਾਂ ਕਿਹਾ ਕਿ ਸਿੱਖ ਨੌਜੁਆਨਾਂ ਅੰਦਰ ਸਿੱਖ ਸ਼ਸਤਰ ਕਲਾ ਪ੍ਰਤੀ ਉਤਸ਼ਾਹ ਪੈਦਾ ਕਰਨ ਲਈ ਗਤਕਾ ਮੁਕਾਬਲੇ ਕਰਵਾਏ ਜਾਂਦੇ ਹਨ। ਉਨ੍ਹਾਂ ਨੌਜਵਾਨਾਂ ਨੂੰ ਆਪਣੇ ਵਿਰਸੇ ਨਾਲ ਜੁੜਨ ਦੀ ਪ੍ਰੇਰਨਾ ਕੀਤੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ ਨੇ ਇਤਿਹਾਸ ਦੀ ਸਾਂਝ ਪਾਈ ਅਤੇ ਗਤਕਾ ਮੁਕਾਬਲੇ ਵਿਚ ਪਹੁੰਚੀਆਂ ਟੀਮਾਂ ਨੂੰ ਜੀ ਆਇਆਂ ਕਿਹਾ। ਅੱਜ ਹੋਏ ਗਤਕਾ ਮੁਕਾਬਲਿਆਂ ਵਿਚ ਨੌਜੁਆਨਾਂ ਨੇ ਪ੍ਰਦਰਸ਼ਨ ਅਤੇ ਫਾਈਟ ਵਿਚ ਬਾਖੂਬੀ ਪੇਸ਼ਕਾਰੀ ਦਿੱਤੀ। ਗਤਕਾ ਮੁਕਾਬਲਿਆਂ ਵਿਚ ਹਿੱਸਾ ਲੈਣ ਵਾਲੀਆਂ ਟੀਮਾਂ ਵਿਚ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਯੂਨੀਵਰਸਿਟੀ ਫਤਹਿਗੜ੍ਹ ਸਾਹਿਬ, ਰਣਜੀਤ ਅਖਾੜਾ ਨਿਹੰਗ ਸਿੰਘਾਂ ਪਟਿਆਲਾ, ਬਾਬਾ ਜਿਊਨ ਸਿੰਘ ਗਤਕਾ ਅਖਾੜਾ ਪਥਰਾਲਾ, ਬਠਿੰਡਾ, ਬੀਰ ਖਾਲਸਾ ਦਲ ਅੰਬਾਲਾ, ਸੁਰਜੀਤ ਗਤਕਾ ਅਖਾੜਾ ਮੋਗਾ, ਗੁਰੂ ਹਰਿਗੋਬਿੰਦ ਗਤਕਾ ਅਖਾੜਾ, ਗੁਰੂ ਤੇਗ ਬਹਾਦਰ ਸਾਹਿਬ ਗਤਕਾ ਅਖਾੜਾ ਵੱਲ੍ਹਾ, ਬਾਬਾ ਬਿਧੀਚੰਦ ਗਤਕਾ ਅਖਾੜਾ ਅੰਮ੍ਰਿਤਸਰ, ਸ਼ਹੀਦ ਬਾਬਾ ਦੀਪ ਸਿੰਘ ਗਤਕਾ ਅਖਾੜਾ ਮਾਣੂਕੇ, ਸਾਹਿਬਜ਼ਾਦਾ ਬਾਬਾ ਅਜੀਤ ਸਿੰਘ ਗਤਕਾ ਅਖਾੜਾ ਪਾਉਂਟਾ ਸਾਹਿਬ, ਸ਼ਹੀਦ ਬਾਬਾ ਦੀਪ ਸਿੰਘ ਰਣਜੀਤ ਅਖਾੜਾ ਦਿੱਲੀ, ਗੁਰੂ ਹਰਿਗੋਬਿੰਦ ਸਾਹਿਬ ਗਤਕਾ ਅਖਾੜਾ ਦੀਆਂ ਟੀਮਾਂ ਨੇ ਗਤਕੇ ਦੇ ਜੌਹਰ ਵਿਖਾਏ। ਇਸ ਮੌਕੇ ਗੁਰਦੁਆਰਾ ਸ੍ਰੀ ਫਤਹਿਗੜ੍ਹ ਸਾਹਿਬ ਦੇ ਮੈਨੇਜਰ ਸ. ਭਗਵੰਤ ਸਿੰਘ ਧੰਗੇੜਾ, ਗੁਰਦੁਆਰਾ ਸ੍ਰੀ ਦੂਖ ਨਿਵਾਰਨ ਸਾਹਿਬ ਪਟਿਆਲਾ ਦੇ ਮੈਨੇਜਰ ਸ. ਨੱਥਾ ਸਿੰਘ, ਸ. ਬਲਵਿੰਦਰ ਸਿੰਘ ਭਮਾਰਸੀ, ਸ. ਗੁਰਦੀਪ ਸਿੰਘ ਸ਼ੇਖੂਪੁਰ, ਸ. ਗੁਰਤੇਜ ਸਿੰਘ ਖਾਲਸਾ, ਸ. ਗੁਰਪ੍ਰੀਤ ਸਿੰਘ ਖਾਲਸਾ, ਮਾਸਟਰ ਗੁਰਚਰਨ ਸਿੰਘ ਦਿੱਲੀ ਸ. ਸੁਪ੍ਰੀਤ ਸਿੰਘ ਗਤਕਾ ਕੋਚ ਆਦਿ ਮੌਜੂਦ ਸਨ। ੧੩ ਮਈ

# ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ 'ਚ ਦੋ ਸਿੱਖਾਂ ਦਾ ਕਤਲ ਕੀਤੇ ਜਾਣ ਦੀ ਕੀਤੀ ਸਖ਼ਤ ਸ਼ਬਦਾਂ ਵਿਚ ਨਿਖੇਧੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪਾਕਿਸਤਾਨ ਦੇ ਪੇਸ਼ਾਵਰ 'ਚ ਦੋ ਸਿੱਖ ਦੁਕਾਨਦਾਰਾਂ ਸ. ਰਣਜੀਤ ਸਿੰਘ ਅਤੇ ਸ. ਕੁਲਜੀਤ ਸਿੰਘ ਨੂੰ ਗੋਲੀਆਂ ਮਾਰ ਕੇ ਕਤਲ ਕੀਤੇ ਜਾਣ ਦੀ ਸਖ਼ਤ ਸ਼ਬਦਾਂ ਵਿਚ ਨਿਖੇਧੀ ਕੀਤੀ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਪਾਕਿਸਤਾਨ ਅੰਦਰ ਪਿਛਲੇ ਸਮੇਂ ਦੌਰਾਨ ਸਿੱਖਾਂ 'ਤੇ ਕਈ ਵਾਰ ਹਮਲੇ ਹੋ ਚੁੱਕੇ ਹਨ। ਪਿਛਲੇ ਸਾਲ ਹਕੀਮ ਸਤਨਾਮ ਸਿੰਘ ਦਾ ਕਤਲ ਕੀਤਾ ਗਿਆ ਸੀ ਅਤੇ ਕੁਝ ਦਿਨ ਪਹਿਲਾਂ ਪਾਕਿਸਤਾਨ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸਾਬਕਾ ਪ੍ਰਧਾਨ ਦੇ ਪੁੱਤਰਾਂ 'ਤੇ ਭੂ-ਮਾਫੀਆ ਨੇ ਹਮਲਾ ਕੀਤਾ ਸੀ। ਇਸੇ ਤਰ੍ਹਾਂ ਘੱਟ ਗਿਣਤੀਆਂ ਤੇ ਹਮਲੇ ਦੀਆਂ ਕਈ ਹੋਰ ਖਬਰਾਂ ਸਾਹਮਣੇ ਆ ਚੁੱਕੀਆਂ

ਹਨ। ਉਨ੍ਹਾਂ ਕਿਹਾ ਕਿ ਪਾਕਿਸਤਾਨ ਅੰਦਰ ਵਾਪਰ ਰਹੀਆਂ ਅਜਿਹੀਆਂ ਘਟਨਾਵਾਂ ਕਾਰਨ ਘੱਟ ਗਿਣਤੀਆਂ ਡਰ ਦੀ ਭਾਵਨਾ ਪੈਦਾ ਹੋ ਰਹੀ ਹੈ ਜਿਸ ਪ੍ਰਤੀ ਸਰਕਾਰ ਨੂੰ ਸੰਜੀਦਾ ਹੋਣਾ ਚਾਹੀਦਾ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਪਾਕਿਸਤਾਨ ਅੰਦਰ ਸ੍ਰੀ ਗੁਰੂ ਨਾਨਕ ਦੇਵ ਜੀ ਦੇ ਆਗਮਨ ਨਾਲ ਪੂਰੀ ਦੁਨੀਆਂ ਅੰਦਰ ਸ਼ਾਂਤੀਵਾਲਤਾ ਦਾ ਸੁਨੇਹਾ ਫੈਲਿਆ ਪਰ ਦੁੱਖ ਦੀ ਗਲ ਹੈ ਕਿ ਅੱਜ ਗੁਰੂ ਸਾਹਿਬ ਦੇ ਸਿੱਖਾਂ ਨੂੰ ਹੀ ਨਸ਼ਾਨਾ ਬਣਾਇਆ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਸਿੱਖਾਂ ਦਾ ਪਾਕਿਸਤਾਨ ਨਾਲ ਗੂੜਾ ਰਿਸ਼ਤਾ ਹੈ, ਕਿਉਂਕਿ ਪਾਕਿਸਤਾਨ ਵਿਚ ਸਿੱਖਾਂ ਦੇ ਬਹੁਤ ਸਾਰੇ ਗੁਰਦੁਆਰੇ ਹਨ ਅਤੇ ਸਿੱਖ ਉਥੋਂ ਦੇ ਵਿਕਾਸ ਵਿਚ ਵੀ ਵੱਡਾ ਯੋਗਦਾਨ ਪਾਉਂਦੇ ਹਨ। ਉਨ੍ਹਾਂ ਪਾਕਿਸਤਾਨ ਸਰਕਾਰ ਨੂੰ ਕਿਹਾ ਕਿ ਇਸ ਮਾਮਲੇ ਵੱਲ ਵਿਸ਼ੇਸ ਧਿਆਨ ਦੇ ਕੇ ਸਿੱਖਾਂ ਦੀ ਸੁਰੱਖਿਆ ਨੂੰ ਯਕੀਨੀ ਬਣਾਵੇ। ਐਡਵੋਕੇਟ ਧਾਮੀ ਨੇ ਭਾਰਤ ਸਰਕਾਰ ਨੂੰ ਵੀ ਅਪੀਲ ਕੀਤੀ ਕਿ ਉਹ ਕੂਟਨੀਤਕ ਪੱਧਰ 'ਤੇ ਪਾਕਿਸਤਾਨ ਸਰਕਾਰ ਨਾਲ ਗੱਲ ਕਰਕੇ ਸਿੱਖਾਂ ਦੇ ਜਾਨ-ਮਾਲ ਦੀ ਸੁਰੱਖਿਆ ਲਈ ਢੁੱਕਵੇਂ ਕਦਮ ਚੁੱਕੇ। ੧੫ ਮਈ

# ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਸਾਂਝੀ ਕਮੇਟੀ ਕੀਤੀ ਗਠਤ

## 19 ਮਈ ਨੂੰ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਹੋਵੇਗੀ ਕਮੇਟੀ ਦੀ ਪਲੇਠੀ ਇਕੱਤਰਤਾ- ਐਡਵੋਕੇਟ ਧਾਮੀ

ਅੰਮ੍ਰਿਤਸਰ- ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ 'ਚ ਪਿਛਲੇ ਲੰਮੇ ਅਰਸੇ ਤੋਂ ਨਜ਼ਰਬੰਦ ਸਿੰਘਾਂ ਦੀ ਰਿਹਾਈ ਸਬੰਧੀ ਸਾਂਝੇ ਪੰਥਕ ਯਤਨਾਂ ਲਈ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਇਕ ੯ ਮੈਂਬਰੀ ਕਮੇਟੀ ਦਾ ਗਠਨ ਕੀਤਾ ਹੈ। ਇਸ ਕਮੇਟੀ ਵਿਚ ਵੱਖ-ਵੱਖ ਪੰਥਕ ਆਗੂ ਮੈਂਬਰ ਲਏ ਗਏ ਹਨ। ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਲੰਘੀ ੧੧ ਮਈ ਨੂੰ ਸ਼੍ਰੋਮਣੀ ਕਮੇਟੀ ਵੱਲੋਂ ਇਤਿਹਾਸਕ ਤੇਜਾ ਸਿੰਘ ਸਮੁੰਦਰੀ ਹਾਲ ਵਿਖੇ ਪੰਥਕ ਇਕੱਠ ਸੱਦਿਆ ਗਿਆ ਸੀ, ਜਿਸ ਦੌਰਾਨ ਸਰਬਸੰਮਤੀ ਨਾਲ ਸਾਂਝੀ ਕਮੇਟੀ ਸਥਾਪਤ ਕਰਨ ਦੇ ਅਧਿਕਾਰ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੂੰ ਸੌਂਪੇ ਗਏ ਸਨ। ਇਸੇ ਤਹਿਤ ਉਨ੍ਹਾਂ ਨੇ ਇਸ ਸਾਂਝੀ ਕਮੇਟੀ ਦਾ ਐਲਾਨ ਕੀਤਾ ਹੈ। ਐਡਵੋਕੇਟ ਧਾਮੀ ਵੱਲੋਂ ਬਣਾਈ ਗਈ ਇਸ ੯ ਮੈਂਬਰੀ ਕਮੇਟੀ ਵਿਚ ਉਨ੍ਹਾਂ (ਸ਼੍ਰੋਮਣੀ ਕਮੇਟੀ ਪ੍ਰਧਾਨ) ਤੋਂ ਇਲਾਵਾ ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਸ਼੍ਰੋਮਣੀ ਅਕਾਲੀ ਦਲ ਅੰਮ੍ਰਿਤਸਰ ਦੇ ਪ੍ਰਧਾਨ ਸ. ਸਿਮਰਨਜੀਤ ਸਿੰਘ ਮਾਨ, ਸੰਤ ਸਮਾਜ ਵੱਲੋਂ ਦਮਦਮੀ ਟਕਸਾਲ ਦੇ ਮੁਖੀ ਬਾਬਾ ਹਰਨਾਮ ਸਿੰਘ ਖਾਲਸਾ, ਨਿਹੰਗ ਸਿੰਘ ਜਥੇਬੰਦੀਆਂ 'ਚੋਂ ਤਰਨਾ ਦਲ ਹਰੀਆਂ ਵੇਲਾਂ ਦੇ ਮੁਖੀ ਬਾਬਾ ਨਿਹਾਲ ਸਿੰਘ, ਦਿੱਲੀ ਸਿੱਖ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਸ਼੍ਰੋਮਣੀ ਅਕਾਲੀ ਦਲ ਦਿੱਲੀ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀਕੇ ਅਤੇ ਸਿੱਖ ਪ੍ਰਚਾਰਕ ਬਾਬਾ ਬਲਜੀਤ ਸਿੰਘ ਦਾਦੂਵਾਲ ਸ਼ਾਮਲ ਕੀਤੇ ਗਏ ਹਨ।

ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸਾਂਝੇ ਕੌਮੀ ਯਤਨਾਂ ਸਬੰਧੀ ਫਿਲਹਾਲ ੯ ਮੈਂਬਰੀ ਕਮੇਟੀ ਬਣਾਈ ਗਈ ਹੈ, ਜੋ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਯਤਨਸ਼ੀਲ ਸੰਸਥਾਵਾਂ ਅਤੇ ਸ਼ਖ਼ਸੀਅਤਾਂ ਦੇ ਸਹਿਯੋਗ ਨਾਲ

ਕਾਰਜ ਕਰੇਗੀ। ਉਨ੍ਹਾਂ ਕਿਹਾ ਕਿ ਇਸ ਦੌਰਾਨ ਸਿੱਖ ਜਥੇਬੰਦੀਆਂ ਤੋਂ ਮਿਲੇ ਸੁਝਾਵਾਂ ਦਾ ਵੀ ਸਤਿਕਾਰ ਕੀਤਾ ਜਾਵੇਗਾ ਅਤੇ ਲੋੜ ਅਨੁਸਾਰ ਕਮੇਟੀ ਦਾ ਵਿਸਥਾਰ ਵੀ ਕੀਤਾ ਜਾ ਸਕਦਾ ਹੈ। ਉਨ੍ਹਾਂ ਦੱਸਿਆ ਕਿ ਬਣਾਈ ਗਈ ਇਸ ਕਮੇਟੀ ਦੀ ਪਹਿਲੀ ਇਕੱਤਰਤਾ ੧੯ ਮਈ ਨੂੰ ਅੰਮ੍ਰਿਤਸਰ ਵਿਖੇ ਬੁਲਾਈ ਗਈ ਹੈ, ਜੋ ਸ਼੍ਰੋਮਣੀ ਕਮੇਟੀ ਦਫ਼ਤਰ ਸਥਿਤ ਮੀਟਿੰਗ ਹਾਲ ਵਿਚ ਦੁਪਹਿਰ ੧੨:੦੦ ਵਜੇ ਹੋਵੇਗੀ।
੧੬ ਮਈ

# ਸ਼੍ਰੋਮਣੀ ਕਮੇਟੀ ਗਰਮੀਆਂ ਦੀਆਂ ਛੁੱਟੀਆਂ 'ਚ ਗੁਰਮਤਿ ਕੈਂਪਾਂ ਦਾ ਆਯੋਜਨ ਕਰੇਗੀ- ਐਡਵੋਕੇਟ ਧਾਮੀ

## ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ 'ਚ ਵਿਸ਼ਾਲ ਗੁਰਮਤਿ ਸਮਾਗਮ ਅਤੇ ਡਿਜੀਟਲ ਧਰਮ ਪ੍ਰਚਾਰ ਮੁਹਿੰਮ ਵਿੱਢਣ ਦਾ ਫੈਸਲਾ

ਗੁਰਮਤਿ ਕਾਲਜਾਂ ਦੇ ਸਟਾਫ ਅਤੇ ਧਾਰਮਿਕ ਅਧਿਆਪਕਾਂ ਦੇ ਰਿਫਰੈਸ਼ਰ ਕੋਰਸ ਲਗਾਏ ਜਾਣਗੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਹੇਠ ਅੱਜ ਹੋਈ ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਸ਼੍ਰੋਮਣੀ ਕਮੇਟੀ ਦੇ ਹਰ ਹਲਕੇ ਅੰਦਰ ਇਕ ਵਿਸ਼ਾਲ ਗੁਰਮਤਿ ਸਮਾਗਮ ਤੇ ਅੰਮ੍ਰਿਤ ਸੰਚਾਰ ਸਮਾਗਮ ਕਰਵਾਉਣ ਦੇ ਨਾਲ-ਨਾਲ ਗਰਮੀਆਂ ਦੀਆਂ ਛੁੱਟੀਆਂ ਦੌਰਾਨ ਪਿੰਡਾਂ ਤੇ ਸ਼ਹਿਰਾਂ ਅੰਦਰ ਗੁਰਮਤਿ ਕੈਂਪ ਲਗਾ ਕੇ ਵਿਦਿਆਰਥੀਆਂ ਨੂੰ ਗੁਰਬਾਣੀ, ਸਿੱਖ ਰਹਿਤ ਮਰਯਾਦਾ ਅਤੇ ਗੁਰ-ਇਤਿਹਾਸ ਦੀ ਮੁੱਢਲੀ ਜਾਣਕਾਰੀ ਦੇਣ ਦੇ ਨਾਲ-ਨਾਲ ਦਾ ਫੈਸਲਾ ਕੀਤਾ ਗਿਆ ਹੈ। ਇਸ ਦੇ ਨਾਲ ਹੀ ਧਰਮ ਪ੍ਰਚਾਰ ਕਮੇਟੀ ਸਮੇਂ ਦੀ ਲੋੜ ਅਨੁਸਾਰ ਧਰਮ ਪ੍ਰਚਾਰ ਲਹਿਰ ਨੂੰ ਅੰਤਰਰਾਸ਼ਟਰੀ ਪੱਧਰ 'ਤੇ ਲਿਜਾਣ ਦੇ ਮਕਸਦ ਨਾਲ ਡਿਜ਼ੀਟਲ ਮਾਧਿਅਮ ਰਾਹੀਂ ਵੀ ਸਿੱਖੀ ਪ੍ਰਚਾਰ ਦੇ ਪ੍ਰੋਗਰਾਮ ਕਰੇਗੀ। ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਦੇ ਫੈਸਲਿਆਂ ਬਾਰੇ ਜਾਣਕਾਰੀ ਦਿੰਦੇ ਹੋਏ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਜ਼ੋਰਦਾਰ ਧਰਮ ਪ੍ਰਚਾਰ ਲਹਿਰ ਤਹਿਤ ਪੰਜਾਬ ਦੇ ਸਾਰੇ ਪਿੰਡਾਂ ਵਿਚ ਪ੍ਰਚਾਰਕ ਜਥੇ ਭੇਜੇ ਜਾਣਗੇ ਅਤੇ ਸ਼੍ਰੋਮਣੀ ਕਮੇਟੀ ਮੈਂਬਰਾਂ ਦੇ ਸਹਿਯੋਗ ਨਾਲ ਹਰ ਹਲਕੇ ਵਿਚ ਇਕ ਵਿਸ਼ਾਲ ਗੁਰਮਤਿ ਸਮਾਗਮ ਤੇ ਕੀਰਤਨ ਦਰਬਾਰ ਕੀਤਾ ਜਾਵੇਗਾ। ਇਸ ਸਮਾਗਮ ਦੌਰਾਨ ਅੰਮ੍ਰਿਤ ਸੰਚਾਰ ਵੀ ਹੋਵੇਗਾ। ਇਸ ਦੇ ਨਾਲ ਹੀ ਧਰਮ ਪ੍ਰਚਾਰ ਕਮੇਟੀ ਵੱਲੋਂ ਚਲਾਏ ਜਾਂਦੇ ਸਿੱਖ ਮਿਸ਼ਨਰੀ ਕਾਲਜਾਂ ਅਤੇ ਗੁਰਮਤਿ ਵਿਦਿਆਲਿਆਂ ਦੇ ਵਿਦਿਆਰਥੀਆਂ ਤੇ ਸਟਾਫ਼ ਵੱਲੋਂ ਗਰਮੀਆਂ ਦੀਆਂ ਛੁੱਟੀਆਂ ਦੌਰਾਨ ਗੁਰਦੁਆਰਾ ਸਾਹਿਬਾਨ ਅੰਦਰ ਗੁਰਮਤਿ ਸਿਖਲਾਈ ਕੈਂਪ ਲਗਾਏ ਜਾਣਗੇ। ਇਨ੍ਹਾਂ ਕੈਂਪਾਂ ਦੌਰਾਨ ਹਰ ਪਿੰਡ ਵਿਚ ਇਕ ਮਹੀਨਾ ਗੁਰਬਾਣੀ, ਗੁਰ-ਇਤਿਹਾਸ ਅਤੇ ਸਿੱਖ ਰਹਿਤ ਮਰਯਾਦਾ ਬਾਰੇ ਜਾਣਕਾਰੀ ਸਾਂਝੀ ਕੀਤੀ ਜਾਵੇਗੀ ਅਤੇ ਕੈਂਪ ਦੀ ਸਮਾਪਤੀ ਸਮੇਂ ਨਸ਼ਿਆਂ ਵਿਰੁੱਧ ਮਾਰਚ ਕੱਢਿਆ ਜਾਵੇਗਾ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਮੌਜੂਦਾ ਸਮਾਂ ਤਕਨੀਕ ਦਾ ਹੈ, ਜਿਸ ਨੂੰ ਵੇਖਦਿਆਂ ਡਿਜੀਟਲ ਮਾਧਿਅਮ ਰਾਹੀਂ ਵੀ ਸਿੱਖੀ ਪ੍ਰਚਾਰ ਕੀਤਾ ਜਾਵੇਗਾ। ਇਸ ਤਹਿਤ ਸੋਸ਼ਲ ਮੀਡੀਆਂ ਦੇ ਮੰਚਾਂ ਤੋਂ ਢਾਡੀ, ਕਵੀਸ਼ਰ ਤੇ ਪ੍ਰਚਾਰਕ ਧਰਮ ਪ੍ਰਚਾਰ ਦਾ ਕਾਰਜ ਕਰਨਗੇ।

ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵਿਦਿਅਕ ਅਦਾਰਿਆਂ ਵਿਚ ਧਾਰਮਿਕ ਸਿੱਖਿਆ ਦੇ ਰਹੇ ਅਧਿਆਪਕਾਂ ਅਤੇ ਗੁਰਮਤਿ ਕਾਲਜਾਂ ਤੇ ਵਿਦਿਆਲਿਆਂ ਦੇ ਸਟਾਫ ਦੇ ੫ ਰੋਜ਼ਾ ਗੁਰਮਤਿ ਕੈਂਪਾਂ ਦਾ ਆਯੋਜਨ ਕਰਨ ਦਾ ਵੀ ਫੈਸਲਾ ਕੀਤਾ ਗਿਆ ਹੈ। ਗੁਰਮਤਿ ਸਿੱਖਿਆ ਅਤੇ ਅਧਿਆਪਨ ਸੇਧਾਂ ਦੇ

ਵਿਸ਼ੇ ਤਹਿਤ ਇਨ੍ਹਾਂ ਰਿਫਰੈਸ਼ਰ ਕੈਂਪਾਂ ਦੌਰਾਨ ਗੁਰਮਤਿ ਦੇ ਮਾਹਿਰ ਵਿਦਵਾਨ ਸੰਬੋਧਨ ਕਰਨਗੇ ਅਤੇ ਇਸ ਦੇ ਨਾਲ ਹੀ ਮੌਜੂਦਾ ਪੰਥਕ ਚੁਣੌਤੀਆਂ ਦੇ ਟਾਕਰੇ ਲਈ ਸਿੱਖ ਨੌਜੁਆਨੀ ਨੂੰ ਤਿਆਰ ਕਰਨ ਲਈ ਅਧਿਆਪਕਾਂ ਨੂੰ ਪ੍ਰੇਰਿਤ ਕੀਤਾ ਜਾਵੇਗਾ। ਇਸ ਇਕੱਤਰਤਾ ਦੌਰਾਨ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧਕੀ ਮਾਮਲਿਆਂ ਦਾ ਸਰਲੀਕਰਨ ਕੀਤਾ ਗਿਆ।

ਧਰਮ ਪ੍ਰਚਾਰ ਕਮੇਟੀ ਦੀ ਇਕੱਤਰਤਾ ਵਿਚ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ. ਤੇਜਿੰਦਰਪਾਲ ਸਿੰਘ, ਸ. ਰਾਮਪਾਲ ਸਿੰਘ ਬਹਿਣੀਵਾਲ, ਧਰਮ ਪ੍ਰਚਾਰ ਕਮੇਟੀ ਦੇ ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਇੰਚਾਰਜ ਸ. ਹਰਭਜਨ ਸਿੰਘ ਵਕਤਾ ਤੇ ਸ. ਵਰਿੰਦਰ ਸਿੰਘ ਠਰੂ, ਸੁਪਰਵਾਈਜ਼ਰ ਸ. ਹਰਜਿੰਦਰ ਸਿੰਘ, ਸ. ਬਿਕਰਮਜੀਤ ਸਿੰਘ ਝੰਗੀ ਆਦਿ ਮੌਜੂਦ ਸਨ।

**ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਕਮੇਟੀ ਦਾ ਐਡਵੋਕੇਟ ਧਾਮੀ ਨੇ ਕੀਤਾ ਵਿਸਥਾਰ**

ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਬੰਦ ਸਿੰਘਾਂ ਦੀ ਰਿਹਾਈ ਸਬੰਧੀ ਸ਼੍ਰੋਮਣੀ ਕਮੇਟੀ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ 'ਤੇ ਬਣਾਈ ਗਈ ਕਮੇਟੀ ਦਾ ਵਿਸਥਾਰ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਇਸ ਵਿਚ ੨ ਹੋਰ ਮੈਂਬਰ ਸ਼ਾਮਲ ਕੀਤੇ ਹਨ। ਸ਼੍ਰੋਮਣੀ ਕਮੇਟੀ ਦਫ਼ਤਰ ਤੋਂ ਜਾਰੀ ਸੂਚਨਾ ਅਨੁਸਾਰ ਤਖ਼ਤ ਸ੍ਰੀ ਹਜ਼ੂਰ ਸਾਹਿਬ ਅਬਚਲ ਨਗਰ ਨਾਂਦੇੜ ਦੀ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਭੁਪਿੰਦਰ ਸਿੰਘ ਮਿਨਹਾਸ ਅਤੇ ਤਖ਼ਤ ਸ੍ਰੀ ਹਰਿਮੰਦਰ ਜੀ ਪਟਨਾ ਸਾਹਿਬ ਪ੍ਰਬੰਧਕੀ ਬੋਰਡ ਦੇ ਪ੍ਰਧਾਨ ਸ. ਅਵਤਾਰ ਸਿੰਘ ਹਿੱਤ ਨੂੰ ਕਮੇਟੀ ਵਿਚ ਲਿਆ ਗਿਆ ਹੈ। ਇਸ ਬਾਰੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸਥਾਪਤ ਕੀਤੀ ਗਈ ੯ ਮੈਂਬਰੀ ਕਮੇਟੀ ਵਿਚ ਪੰਜਾਬ ਤੋਂ ਬਾਹਰਲੇ ੨ ਤਖ਼ਤ ਸਾਹਿਬਾਨ ਦੀਆਂ ਕਮੇਟੀਆਂ ਦੇ ਪ੍ਰਧਾਨ ਨੁਮਾਇੰਦਿਆਂ ਵਜੋਂ ਲਏ ਗਏ ਹਨ, ਤਾਂ ਜੋ ਪੂਰੇ ਦੇਸ਼ ਦੀ ਅਵਾਜ਼ ਬੰਦੀ ਸਿੰਘਾਂ ਦੀ ਰਿਹਾਈ ਲਈ ਉੱਠ ਸਕੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ੧੯ ਮਈ ਨੂੰ ਇਸ ਕਮੇਟੀ ਦੀ ਇਕੱਤਰਤਾ ਵਿਚ ਭਵਿੱਖੀ ਰੂਪ-ਰੇਖਾ ਤੈਅ ਕਰਨ ਲਈ ਵਿਚਾਰ-ਵਟਾਂਦਰਾ ਕੀਤਾ ਜਾਵੇਗਾ। ੧੭ ਮਈ

# ਬੰਦੀ ਸਿੰਘਾਂ ਦੀ ਰਿਹਾਈ ਲਈ 11 ਮੈਂਬਰੀ ਕਮੇਟੀ ਵੱਲੋਂ ਪ੍ਰਧਾਨ ਮੰਤਰੀ ਤੇ ਗ੍ਰਹਿ ਮੰਤਰੀ ਨੂੰ ਮਿਲਣ ਦਾ ਫੈਸਲਾ

## ਸੂਬਿਆਂ ਦੇ ਅਧਿਕਾਰ ਵਾਲੇ ਬੰਦੀ ਸਿੰਘ ਛੁਡਾਉਣ ਲਈ ਦਿੱਲੀ ਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਨੂੰ ਵੀ ਮਿਲੇਗਾ ਵਫ਼ਦ

ਅੰਮ੍ਰਿਤਸਰ- ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਸਥਾਪਤ ਕੀਤੀ ਗਈ ੧੧ ਮੈਂਬਰੀ ਉੱਚ ਤਾਕਤੀ ਕਮੇਟੀ ਦੀ ਪਲੇਠੀ ਇਕੱਤਰਤਾ ਦੌਰਾਨ ਦੇਸ਼ ਦੀਆਂ ਵੱਖ-ਵੱਖ ਜੇਲ੍ਹਾਂ ਵਿਚ ਨਜ਼ਰਬੰਦ ਸਿੰਘਾਂ ਦੀ ਰਿਹਾਈ ਲਈ ਭਾਰਤ ਦੇ ਪ੍ਰਧਾਨ ਮੰਤਰੀ ਅਤੇ ਗ੍ਰਹਿ ਮੰਤਰੀ ਨੂੰ ਮਿਲ ਕੇ ਜ਼ੋਰਦਾਰ ਢੰਗ ਨਾਲ ਮਾਮਲਾ ਉਠਾਉਣ ਦਾ ਫੈਸਲਾ ਕੀਤਾ ਗਿਆ। ਇਸ ਦੇ ਨਾਲ ਹੀ ਦਿੱਲੀ ਅਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਨਾਲ ਵੀ ਰਾਜਾਂ ਦੇ ਅਧਿਕਾਰ ਵਾਲੇ ਸਿੰਘਾਂ ਦੀ ਰਿਹਾਈ ਦੇ ਫੈਸਲੇ ਤੁਰੰਤ ਕਰਨ ਲਈ ਮੁਲਾਕਾਤ ਕੀਤੀ ਜਾਵੇਗੀ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਇਸ ਕਮੇਟੀ ਦੀ ਹੋਈ ਇਕੱਤਰਤਾ 'ਚ ਦਮਦਮੀ ਟਕਸਾਲ ਦੇ ਮੁਖੀ ਸੰਤ ਬਾਬਾ ਹਰਨਾਮ ਸਿੰਘ ਖਾਲਸਾ, ਨਿਹੰਗ

ਸਿੰਘ ਦਲਾਂ 'ਚੋਂ ਤਰਨਾ ਦਲ ਹਰੀਆਂ ਵੇਲਾਂ ਦੇ ਮੁਖੀ ਬਾਬਾ ਨਿਹਾਲ ਸਿੰਘ, ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ਼੍ਰੋਮਣੀ ਅਕਾਲੀ ਦਲ ਦੇ ਪ੍ਰਧਾਨ ਸ. ਸੁਖਬੀਰ ਸਿੰਘ ਬਾਦਲ, ਸ਼੍ਰੋਮਣੀ ਅਕਾਲੀ ਦਲ ਅੰਮ੍ਰਿਤਸਰ ਦੇ ਪ੍ਰਧਾਨ ਸ. ਸਿਮਰਨਜੀਤ ਸਿੰਘ ਮਾਨ ਵੱਲੋਂ ਸ. ਜਸਕਰਨ ਸਿੰਘ ਕਾਹਨ ਸਿੰਘ ਵਾਲਾ, ਉੱਘੇ ਸਿੱਖ ਪ੍ਰਚਾਰਕ ਬਾਬਾ ਬਲਜੀਤ ਸਿੰਘ ਦਾਦੂਵਾਲ, ਦਿੱਲੀ ਸਿੱਖ ਗੁਰਦੁਆਰਾ ਮੈਨੇਜਮੈਂਟ ਕਮੇਟੀ ਦੇ ਪ੍ਰਧਾਨ ਸ. ਹਰਮੀਤ ਸਿੰਘ ਕਾਲਕਾ, ਸ਼੍ਰੋਮਣੀ ਅਕਾਲੀ ਦਲ ਦਿੱਲੀ ਦੇ ਪ੍ਰਧਾਨ ਸ. ਪਰਮਜੀਤ ਸਿੰਘ ਸਰਨਾ, ਦਿੱਲੀ ਕਮੇਟੀ ਦੇ ਸਾਬਕਾ ਪ੍ਰਧਾਨ ਸ. ਮਨਜੀਤ ਸਿੰਘ ਜੀ.ਕੇ., ਤਖ਼ਤ ਸ੍ਰੀ ਹਰਿਮੰਦਰ ਜੀ ਪਟਨ ਸਾਹਿਬ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਸ. ਅਵਤਾਰ ਸਿੰਘ ਹਿੱਤ ਅਤੇ ਤਖ਼ਤ ਸ੍ਰੀ ਹਜ਼ੂਰ ਸਾਹਿਬ ਨਾਂਦੇੜ ਪ੍ਰਬੰਧਕੀ ਬੋਰਡ ਦੇ ਪ੍ਰਧਾਨ ਸ. ਭੁਪਿੰਦਰ ਸਿੰਘ ਮਿਨਹਾਸ ਵੱਲੋਂ ਸ. ਪਰਮਜੋਤ ਸਿੰਘ ਚਾਹਲ ਸ਼ਾਮਲ ਹੋਏ।

ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਲਈ ਸ਼ੁਰੂ ਕੀਤੇ ਗਏ ਸਾਂਝੇ ਪੰਥਕ ਯਤਨਾਂ ਤਹਿਤ ਬਣਾਈ ਗਈ ਕਮੇਟੀ ਨੇ ਇਕਜੁਟਤਾ ਨਾਲ ਇਸ ਮਾਮਲੇ ਨੂੰ ਹਰ ਪੱਧਰ 'ਤੇ ਉਠਾਉਣ ਦਾ ਫੈਸਲਾ ਕੀਤਾ ਹੈ ਅਤੇ ਮੁੱਢਲੇ ਤੌਰ 'ਤੇ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ ਤੇ ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਨਾਲ ਜਲਦ ਮੁਲਾਕਾਤ ਕੀਤੀ ਜਾਵੇਗੀ। ਉਨ੍ਹਾਂ ਕਿਹਾ ਕਿ ਯਤਨ ਹੋਵੇਗਾ ਕਿ ਇਹ ਮੁਲਾਕਾਤ ੧੫ ਦਿਨਾਂ ਦੇ ਅੰਦਰ-ਅੰਦਰ ਹੋ ਸਕੇ। ਇਸ ਦੇ ਨਾਲ ਹੀ ਪ੍ਰੋ. ਦਵਿੰਦਰਪਾਲ ਸਿੰਘ ਭੁੱਲਰ ਅਤੇ ਭਾਈ ਗੁਰਦੀਪ ਸਿੰਘ ਖੈੜਾ ਜਿਨ੍ਹਾਂ ਦੀ ਰਿਹਾਈ ਵਿਚ ਦੋ ਸੂਬਿਆਂ ਦੀਆਂ ਸਰਕਾਰਾਂ ਅੜਿੱਕਾ ਬਣੀਆਂ ਹੋਈਆਂ ਹਨ, ਨੂੰ ਲੈ ਕੇ ਦਿੱਲੀ ਅਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਨੂੰ ਵੀ ਮਿਲਿਆ ਜਾਵੇਗਾ। ਉਨ੍ਹਾਂ ਕਿਹਾ ਕਿ ਇਕੱਤਰਤਾ ਵਿਚ ਸਾਰੇ ਮੈਂਬਰਾਂ ਨੇ ਪੰਥਕ ਏਕਤਾ ਨਾਲ ਬੰਦੀ ਸਿੰਘਾਂ ਦੀ ਰਿਹਾਈ ਲਈ ਆਰੰਭੇ ਯਤਨਾਂ ਦੀ ਪ੍ਰਸ਼ੰਸਾ ਕਰਦਿਆਂ ਇਕਸੁਰਤਾ ਨਾਲ ਇਸ ਮਾਮਲੇ ਨੂੰ ਅੰਜ਼ਾਮ ਤੱਕ ਲੈਜਾਣ ਦਾ ਪ੍ਰਣ ਲਿਆ ਹੈ ਅਤੇ ਆਪਣੇ ਜ਼ੁੰਮੇ ਲੱਗੀ ਸੇਵਾ ਨੂੰ ਤਨਦੇਹੀ ਨਾਲ ਨਿਭਾਉਣ ਦੀ ਵਚਨਬੱਧਤਾ ਪ੍ਰਗਟਾਈ ਹੈ। ਉਨ੍ਹਾਂ ਕਿਹਾ ਕਿ ਕਮੇਟੀ ਦੇ ਸਾਰੇ ਮੈਂਬਰਾਂ ਦੀ ਸਹਿਮਤੀ ਨਾਲ ਸੁਪਰੀਮ ਕੋਰਟ ਅਤੇ ਹਾਈ ਕੋਰਟ ਦੇ ਸੇਵਾਮੁਕਤ ਜੱਜਾਂ ਦੀ ਇਕ ਸਲਾਹਕਾਰ ਕਮੇਟੀ ਗਠਤ ਕਰਨ ਅਤੇ ਸਮੂਹ ਜਥੇਬੰਦੀਆਂ ਦੇ ਵਿਚਾਰ ਲੈਣ ਦਾ ਵੀ ਫੈਸਲਾ ਹੋਇਆ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਲੋੜ ਅਨੁਸਾਰ ਇਸ ਕਮੇਟੀ ਦੇ ਅੱਗੇ ਸਬ-ਕਮੇਟੀਆਂ ਵੀ ਗਠਤ ਕੀਤੀਆਂ ਜਾਣਗੀਆਂ। ਐਡਵੋਕੇਟ ਧਾਮੀ ਨੇ ਇਹ ਵੀ ਦੱਸਿਆ ਕਿ ਬੰਦੀ ਸਿੰਘਾਂ ਦੀ ਰਿਹਾਈ ਸਬੰਧੀ ਦੇਸ਼ ਦੇ ਪ੍ਰਧਾਨ ਮੰਤਰੀ ਸਮੇਤ ਕਿਸੇ ਵੀ ਆਗੂ ਨੂੰ ਮਿਲਣ ਲਈ ਸਾਰੀ ਕਮੇਟੀ ਇਕਜੁਟ ਹੋ ਕੇ ਜਾਵੇਗੀ। ਉਨ੍ਹਾਂ ਦੱਸਿਆ ਕਿ ਪ੍ਰਧਾਨ ਮੰਤਰੀ ਅਤੇ ਗ੍ਰਹਿ ਮੰਤਰੀ ਨੂੰ ਮਿਲਣ ਤੋਂ ਪਹਿਲਾਂ ਸਿੱਖ ਸੰਘਰਸ਼ ਦੇ ਸਮੁੱਚੇ ਬੰਦੀ ਸਿੰਘਾਂ ਬਾਰੇ ਵਿਸਥਾਰਤ ਸੂਚੀ ਤਿਆਰ ਕੀਤੀ ਜਾਵੇਗੀ, ਜਿਸ ਵਿਚ ਸਿੱਖ ਬੰਦੀਆਂ ਬਾਰੇ ਮੁਕੰਮਲ ਜਾਣਕਾਰੀ ਅਤੇ ਮੌਜੂਦਾ ਸਥਿਤੀ ਬਾਰੇ ਅੰਕਿਤ ਕੀਤਾ ਜਾਵੇਗਾ। ਇਸ ਦਾ ਮੰਤਵ ਸਰਕਾਰਾਂ ਤੱਕ ਸਹੀ ਪਹੁੰਚ ਲੈ ਕੇ ਜਾਣਾ ਹੈ, ਤਾਂ ਜੋ ਉਨ੍ਹਾਂ ਨੂੰ ਪਤਾ ਲੱਗ ਸਕੇ ਕਿ ਕਿਹੜੇ-ਕਿਹੜੇ ਬੰਦੀ ਸਿੰਘ ਆਪਣੀਆਂ ਸਜ਼ਾਵਾਂ ਤੋਂ ਵੱਧ ਸਮਾਂ ਜੇਲ੍ਹਾਂ ਵਿਚ ਕੱਟ ਚੁੱਕੇ ਹਨ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਕਮੇਟੀ ਦੀ ਇਕੱਤਰਤਾ 'ਚ ਬੰਦੀ ਸਿੰਘਾਂ ਦੀ ਰਿਹਾਈ ਲਈ ਨਿਰੰਤਰ ਯਤਨਸ਼ੀਲ ਜਥੇਬੰਦੀਆਂ ਅਤੇ ਸਿੱਖ ਆਗੂਆਂ ਦਾ ਧੰਨਵਾਦ ਮਤਾ ਵੀ ਪਾਸ ਕੀਤਾ ਗਿਆ ਹੈ ਅਤੇ ਇਸ ਸਬੰਧ ਵਿਚ ਸੰਘਰਸ਼ ਕਰਨ ਵਾਲੇ ਭਾਈ ਗੁਰਬਖ਼ਸ਼ ਸਿੰਘ ਖਾਲਸਾ ਦੀ ਸ਼ਹਾਦਤ ਨੂੰ ਸਤਿਕਾਰ ਅਤੇ ਬਾਪੂ ਸੂਰਤ ਸਿੰਘ ਦੇ ਯਤਨਾਂ ਦੀ ਸ਼ਲਾਘਾ ਸਮੂਹ ਕਮੇਟੀ ਮੈਂਬਰਾਂ ਨੇ ਕੀਤੀ ਹੈ।

ਇਸੇ ਦੌਰਾਨ ਐਡਵੋਕੇਟ ਧਾਮੀ ਨੇ ਆਖਿਆ ਕਿ ਬੀਤੇ ਸਾਲ ਹੋਲਾ ਮਹੱਲ ਮੌਕੇ ਕੋਵਿਡ ਪਾਬੰਦੀਆਂ ਦੌਰਾਨ ਤਖ਼ਤ ਸ੍ਰੀ ਹਜ਼ੂਰ ਸਾਹਿਬ ਵਿਖੇ ਨਗਰ ਕੀਰਤਨ ਸਜਾਉਣ ਕਾਰਨ ਜਿਨ੍ਹਾਂ ੪੯੫ ਸਿੱਖਾਂ 'ਤੇ ਕੇਸ ਦਰਜ ਹੋਏ ਹਨ, ਉਨ੍ਹਾਂ ਦੀ ਪੈਰਵਾਈ ਵੀ ਕੀਤੀ ਜਾਵੇਗੀ। ਇਸ ਮਾਮਲੇ ਨੂੰ ਲੈ ਕੇ ਮਹਾਰਾਸ਼ਟਰ ਦੇ ਮੁੱਖ ਮੰਤਰੀ ਤੱਕ ਪਹੁੰਚ ਕਰਕੇ ਕੇਸ ਖਾਰਜ ਕਰਵਾਉਣ ਲਈ ਕਾਰਵਾਈ ਕਰਾਂਗੇ। ੧੯ ਮਈ

# ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਸਾਕੇ ਦੇ ਸ਼ਹੀਦਾਂ ਦੀ ਯਾਦ 'ਚ ਸ਼੍ਰੋਮਣੀ ਕਮੇਟੀ ਵੱਲੋਂ ਗੁਰਮਤਿ ਸਮਾਗਮ

ਅੰਮ੍ਰਿਤਸਰ– ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਦੇ ਪ੍ਰਬੰਧ ਨੂੰ ਕੁਕਰਮੀ ਮਹੰਤਾਂ ਤੋਂ ਅਜ਼ਾਦ ਕਰਵਾਉਣ ਮੌਕੇ ੨੨ ਮਈ ੧੯੬੪ ਨੂੰ ਵਾਪਰੇ ਸਾਕੇ ਸਮੇਂ ਸ਼ਹੀਦ ਹੋਏ ਸਿੰਘਾਂ ਦੀ ਯਾਦ ਵਿਚ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਵਿਖੇ ਗੁਰਮਤਿ ਸਮਾਗਮ ਕੀਤਾ ਗਿਆ। ਇਸ ਸਬੰਧ ਵਿਚ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਮਗਰੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਸਤਨਾਮ ਸਿੰਘ ਕੁਹਾੜਕਾ ਦੇ ਜਥੇ ਨੇ ਗੁਰਬਾਣੀ ਕੀਰਤਨ ਕੀਤਾ ਅਤੇ ਪਾਵਨ ਹੁਕਮਨਾਮਾ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਗੁਰਮਿੰਦਰ ਸਿੰਘ ਨੇ ਸਰਵਣ ਕਰਵਾਇਆ।

ਇਸ ਮੌਕੇ ਸੰਬੋਧਨ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਦੇਸ਼ ਦੀ ਅਜ਼ਾਦੀ ਤੋਂ ਪਹਿਲਾਂ ਕਈ ਸਾਕੇ ਵਾਪਰੇ ਜਿਨ੍ਹਾਂ ਵਿਚ ਸਿੱਖਾਂ ਦੀਆਂ ਅਣਗਿਣਤ ਸ਼ਹੀਦੀਆਂ ਹੋਈਆਂ। ਉਸ ਸਮੇਂ ਅੰਗਰੇਜ਼ਾਂ ਦਾ ਰਾਜ ਸੀ ਅਤੇ ਸਿੱਖਾਂ ਨੇ ਉਸ ਜ਼ੁਲਮ ਨੂੰ ਹੱਸ ਕੇ ਜਰਿਆ, ਪਰੰਤੂ ਜਿਹੜੇ ਸਾਕੇ ਅਜ਼ਾਦ ਭਾਰਤ ਵਿਚ ਵਾਪਰੇ ਉਨ੍ਹਾਂ ਦਾ ਦਰਦ ਸਿੱਖ ਕਦੀ ਵੀ ਭੁਲਾ ਨਹੀਂ ਸਕਦੇ। ਅਜਿਹਾ ਹੀ ਦੁੱਖਦ ਸਾਕਾ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਵਿਖੇ ਵਾਪਰਿਆਂ ਜਿਸ ਵਿਚ ਮਿਸਲ ਸ਼ਹੀਦਾਂ ਤਰਨਾ ਦਲ ਦੇ ੧੧ ਸਿੰਘ ਸ਼ਹੀਦ ਹੋਏ। ਉਨ੍ਹਾਂ ਆਖਿਆ ਕਿ ਪਾਵਨ ਗੁਰ ਅਸਥਾਨ ਨੂੰ ਅਜ਼ਾਦ ਕਰਵਾਉਣ ਲਈ ਤਰਨਾ ਦਲ ਹਰੀਆਂ ਵੇਲਾਂ ਨਾਲ ਸਬੰਧਤ ਸਿੰਘਾਂ ਦੀ ਕੁਰਬਾਨੀ ਨੂੰ ਸਿੱਖ ਕੌਮ ਹਮੇਸ਼ਾਂ ਯਾਦ ਰੱਖੇਗੀ।

ਇਸ ਮੌਕੇ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਮਿਸਲ ਸ਼ਹੀਦਾਂ ਤਰਨਾ ਦਲ ਦੇ ਮੁੱਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵੱਲੋਂ ਕੀਤੀਆਂ ਪੰਥਕ ਸੇਵਾਵਾਂ ਦੀ ਸ਼ਲਾਘਾ ਕੀਤੀ। ਉਨ੍ਹਾਂ ਕਿਹਾ ਕਿ ਗੁਰਦੁਆਰਾ ਸ੍ਰੀ ਪਾਉਂਟਾ ਸਾਹਿਬ ਨੂੰ ਮਹੰਤਾਂ ਦੇ ਕਬਜ਼ੇ ਤੋਂ ਅਜ਼ਾਦ ਕਰਵਾਉਣ ਸਮੇਂ ਵਾਪਰੇ ਸਾਕੇ ਵਿਚ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵੀ ਗੰਭੀਰ ਜ਼ਖਮੀ ਹੋਏ ਸਨ ਜਿਨ੍ਹਾਂ ਨੂੰ ਪੰਥ ਨੇ ਜਿੰਦਾ ਸ਼ਹੀਦਾ ਦਾ ਖਿਤਾਬ ਦਿੱਤਾ ਹੈ। ਉਨ੍ਹਾਂ ਕਿਹਾ ਕਿ ਸ਼ਹੀਦਾਂ ਨੂੰ ਯਾਦ ਰੱਖਣਾ ਸਾਡੀ ਜ਼ੁੰਮੇਵਾਰੀ ਹੈ, ਜੋ ਕੌਮਾਂ ਆਪਣੇ ਸ਼ਹੀਦਾਂ ਨੂੰ ਭੁੱਲ ਜਾਂਦੀਆਂ ਹਨ ਉਹ ਆਪਣਾ ਵਜੂਦ ਖਤਮ ਕਰ ਲੈਂਦੀਆਂ ਹਨ। ਇਸ ਮੌਕੇ ਮਿਸਲ ਸ਼ਹੀਦਾਂ ਤਰਨਾ ਦਲ ਦੇ ਮੁੱਖੀ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਨੇ ਸਾਕੇ ਸਮੇਂ ਵਾਪਰੀਆਂ ਘਟਨਾਵਾਂ ਨੂੰ ਸਾਂਝਾ ਕੀਤਾ। ਉਨ੍ਹਾਂ ਸ਼੍ਰੋਮਣੀ ਕਮੇਟੀ ਵੱਲੋਂ ਸ਼ਹੀਦਾਂ ਦੀ ਯਾਦ ਵਿਚ ਹਰ ਸਾਲ ਕੀਤੇ ਜਾਂਦੇ ਸਮਾਗਮ ਲਈ ਧੰਨਵਾਦ ਕੀਤਾ ਅਤੇ ਸਿੱਖ ਪੰਥ ਦੀਆਂ ਸਮੁੱਚੀਆਂ ਜਥੇਬੰਦੀਆਂ ਨੂੰ ਪੰਥਕ ਹਿੱਤਾਂ ਲਈ ਇਕੱਠੇ ਹੋ ਕੇ ਕਾਰਜ ਕਰਨ ਲਈ ਪ੍ਰੇਰਿਆ। ਇਸ ਮੌਕੇ ਸ਼੍ਰੋਮਣੀ ਕਮੇਟੀ ਵੱਲੋਂ ਬਾਬਾ ਨਿਹਾਲ ਸਿੰਘ ਹਰੀਆਂ ਵੇਲਾਂ ਵਾਲਿਆਂ ਨੂੰ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ ਗਿਆ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ

ਰਾਮ ਸਿੰਘ, ਸ. ਜਰਨੈਲ ਸਿੰਘ ਕਰਤਾਰਪੁਰ, ਭਾਈ ਅਜਾਇਬ ਸਿੰਘ ਅਭਿਆਸੀ, ਬਾਬਾ ਨੌਰੰਗ ਸਿੰਘ, ਬੀਬੀ ਜਸਪਾਲ ਕੌਰ, ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।

੨੨ ਮਈ

# ਸ਼੍ਰੋਮਣੀ ਕਮੇਟੀ ਵੱਲੋਂ ਜਥੇਦਾਰ ਤੋਤਾ ਸਿੰਘ ਨਮਿਤ ਕੀਤੀ ਸ਼ੋਕ ਸਭਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਸੀਨੀਅਰ ਮੈਂਬਰ, ਉੱਘੇ ਅਕਾਲੀ ਆਗੂ ਅਤੇ ਪੰਜਾਬ ਦੇ ਸਾਬਕਾ ਮੰਤਰੀ ਜਥੇਦਾਰ ਤੋਤਾ ਸਿੰਘ ਜੋ ਬੀਤੇ ਦਿਨ ਅਕਾਲ ਚਲਾਣਾ ਕਰ ਗਏ ਸਨ ਨਮਿਤ ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਸ਼ੋਕ ਸਭਾ ਕਰਕੇ ਵਿਛੜੀ ਰੂਹ ਨੂੰ ਸ਼ਰਧਾਂਜਲੀ ਭੇਟ ਕੀਤੀ ਗਈ। ਇਸ ਦੌਰਾਨ ਮੂਲ ਮੰਤਰ ਅਤੇ ਗੁਰ-ਮੰਤਰ ਦੇ ਜਾਪ ਕਰਕੇ ਅਰਦਾਸ ਕੀਤੀ ਗਈ। ਇਸ ਮੌਕੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਥੇਦਾਰ ਤੋਤਾ ਸਿੰਘ ਦੀਆਂ ਪੰਥਕ ਸੇਵਾਵਾਂ ਨੂੰ ਯਾਦ ਕਰਦਿਆਂ ਉਨ੍ਹਾਂ ਦੇ ਚਲਾਣੇ ਨੂੰ ਵੱਡਾ ਪੰਥਕ ਘਾਟਾ ਕਰਾਰ ਦਿੱਤਾ। ਇਸੇ ਦੌਰਾਨ ਸ਼੍ਰੋਮਣੀ ਕਮੇਟੀ ਦੇ ਦਫ਼ਤਰ ਅੱਧਾ ਦਿਨ ਬੰਦ ਰੱਖੇ ਗਏ। ਜਥੇਦਾਰ ਤੋਤਾ ਸਿੰਘ ਨੂੰ ਸ਼ਰਧਾਂਜਲੀ ਅਰਪਨ ਕਰਨ ਮੌਕੇ ਸ਼੍ਰੋਮਣੀ ਕਮੇਟੀ ਦੇ ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਾਜਿੰਦਰ ਸਿੰਘ ਮਹਿਤਾ, ਭਾਈ ਮਨਜੀਤ ਸਿੰਘ, ਐਡਵੋਕੇਟ ਭਗਵੰਤ ਸਿੰਘ ਸਿਆਲਕਾ, ਭਾਈ ਰਾਮ ਸਿੰਘ, ਸ. ਜਰਨੈਲ ਸਿੰਘ ਕਰਤਾਰਪੁਰ, ਭਾਈ ਅਜਾਇਬ ਸਿੰਘ ਅਭਿਆਸੀ, ਵਧੀਕ ਸਕੱਤਰ ਡਾ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਬਿਜੈ ਸਿੰਘ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਨਿਰਵੈਲ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸਾਬਕਾ ਸਕੱਤਰ ਸ. ਸੁਖਦੇਵ ਸਿੰਘ ਭੂਰਾਕੋਹਨਾ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ ਅਤੇ ਵੱਡੀ ਗਿਣਤੀ ਵਿਚ ਸੰਗਤਾਂ ਹਾਜ਼ਰ ਸਨ।

# ਐਡਵੋਕੇਟ ਧਾਮੀ ਨੇ ਅੰਮ੍ਰਿਤਸਰ ਦੇ ਪਿੰਡ ਧਰਮਕੋਟ ਵਿਖੇ ਵਾਪਰੀ ਬੇਅਦਬੀ ਘਟਨਾ ਦੀ ਕੀਤੀ ਨਿੰਦਾ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਅੰਮ੍ਰਿਤਸਰ ਦੇ ਪਿੰਡ ਧਰਮਕੋਟ ਵਿਖੇ ਗੁਰਦੁਆਰਾ ਸਾਹਿਬ ਅੰਦਰ ਸ੍ਰੀ ਗੁਰੂ ਗ੍ਰੰਥ ਸਾਹਿਬ ਜੀ ਦੀ ਬੇਅਦਬੀ ਕਰਨ ਦੀ ਘਟਨਾ ਦੀ ਨਿਖੇਧੀ ਕਰਦਿਆਂ ਇਸ ਦੀ ਗੰਭੀਰਤਾ ਨਾਲ ਜਾਂਚ ਮੰਗੀ ਹੈ। ਉਨ੍ਹਾਂ ਆਖਿਆ ਕਿ ਇਸ ਘਟਨਾ ਨੇ ਇੱਕ ਵਾਰ ਫਿਰ ਸਿੱਖ ਮਾਨਸਿਕਤਾ ਨੂੰ ਗਹਿਰੇ ਜ਼ਖਮ ਦਿੱਤੇ ਹਨ। ਉਨ੍ਹਾਂ ਕਿਹਾ ਕਿ ਭਾਵੇਂ ਇਸ ਘਟਨਾ ਨੂੰ ਅੰਜਾਮ ਦੇਣ ਵਾਲੇ ਦੋਸ਼ੀਆਂ ਖਿਲਾਫ ਪੁਲਿਸ ਵੱਲੋਂ ਪਰਚਾ ਦਰਜ ਕਰ ਲਿਆ ਗਿਆ ਹੈ, ਪਰੰਤੂ ਜਦੋਂ ਤੱਕ ਇਸ ਘਟਨਾ ਦੇ ਪਿਛੇ ਕੰਮ ਕਰਦੀਆਂ ਤਾਕਤਾਂ ਸਾਹਮਣੇ ਨਹੀਂ

ਲਿਆਂਦੀਆਂ ਜਾਂਦੀਆਂ ਉਨ੍ਹਾਂ ਚਿਰ ਸਿੱਖ ਸੰਗਤਾਂ ਦੇ ਹਿਰਦੇ ਸ਼ਾਂਤ ਨਹੀਂ ਹੋਣਗੇ। ਉਨ੍ਹਾਂ ਦੱਸਿਆ ਕਿ ਸ਼੍ਰੋਮਣੀ ਕਮੇਟੀ ਵੱਲੋਂ ਘਟਨਾ ਸਥਾਨ 'ਤੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਧਰਮ ਪ੍ਰਚਾਰ ਕਮੇਟੀ ਦੇ ਇੰਚਾਰਜ ਸ. ਕਰਤਾਰ ਸਿੰਘ, ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ, ਭਾਈ ਸੁਖਵੰਤ ਸਿੰਘ ਸਭਰਾ, ਭਾਈ ਬਲਕਾਰ ਸਿੰਘ ਅਜਨਾਲਾ ਅਤੇ ਗੁਰਦੁਆਰਾ ਸਤਲਾਣੀ ਸਾਹਿਬ ਦੇ ਹੈੱਡ ਗ੍ਰੰਥੀ ਨੇ ਪਹੁੰਚ ਕੇ ਤੁਰੰਤ ਕਾਰਵਾਈ ਕਰਦਿਆਂ ਖੰਡਤ ਕੀਤਾ ਗਿਆ ਪਾਵਨ ਸਰੂਪ ਗੁਰਦੁਆਰਾ ਸ੍ਰੀ ਰਾਮਸਰ ਵਿਖੇ ਪਹੁੰਚਾ ਦਿੱਤਾ ਹੈ। ਉਨ੍ਹਾਂ ਪੰਜਾਬ ਦੇ ਮੁੱਖ ਮੰਤਰੀ ਅਤੇ ਡੀ.ਜੀ.ਪੀ. ਪਾਸੋਂ ਮੰਗ ਕੀਤੀ ਕਿ ਮਾਮਲੇ ਦੀ ਤਹਿ ਤੱਕ ਪੜਤਾਲ ਕਰਵਾ ਕੇ ਘਟਨਾ ਦਾ ਸੱਚ ਸਾਹਮਣੇ ਲਿਆਂਦਾ ਜਾਵੇ ਅਤੇ ਦੋਸ਼ੀਆਂ ਨੂੰ ਸਖ਼ਤ ਸਜ਼ਾਵਾਂ ਦਿੱਤੀਆਂ ਜਾਣ। ੨੨ ਮਈ

**ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ:**

# ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਤੇ ਮੁੱਖ ਮੰਤਰੀਆਂ ਤੋਂ ਮੁਲਾਕਾਤ ਲਈ ਮੰਗਿਆ ਸਮਾਂ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਆਦੇਸ਼ ਅਨੁਸਾਰ ਬੰਦੀ ਸਿੰਘਾਂ ਦੀ ਰਿਹਾਈ ਲਈ ਬਣਾਈ ਗਈ ੧੧ ਮੈਂਬਰੀ ਸਾਂਝੀ ਪੰਥਕ ਕਮੇਟੀ ਦੀ ਭਾਰਤ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ, ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ ਸਮੇਤ ਦਿੱਲੀ ਅਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਨਾਲ ਮੁਲਾਕਾਤ ਲਈ ਸਮਾਂ ਮੰਗਿਆ ਗਿਆ ਹੈ। ਦੇਸ਼ ਦੇ ਪ੍ਰਧਾਨ ਮੰਤਰੀ 'ਤੇ ਗ੍ਰਹਿ ਮੰਤਰੀ ਸਮੇਤ ਹੋਰਾਂ ਨੂੰ ਮਿਲਣ ਦਾ ਫੈਸਲਾ ੧੧ ਮੈਂਬਰੀ ਕਮੇਟੀ ਦੀ ਬੀਤੇ ਦਿਨੀ ਹੋਈ ਪਲੇਠੀ ਇਕੱਤਰਤਾ ਵਿਚ ਲਿਆ ਗਿਆ ਸੀ। ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਨੇ ਸਾਂਝੀ ਕਮੇਟੀ ਦੇ ਫੈਸਲੇ ਅਨੁਸਾਰ ਦੇਸ਼ ਦੇ ਪ੍ਰਧਾਨ ਮੰਤਰੀ ਸ੍ਰੀ ਨਰਿੰਦਰ ਮੋਦੀ, ਗ੍ਰਹਿ ਮੰਤਰੀ ਸ੍ਰੀ ਅਮਿਤ ਸ਼ਾਹ, ਦਿੱਲੀ ਦੇ ਮੁੱਖ ਮੰਤਰੀ ਸ੍ਰੀ ਅਰਵਿੰਦ ਕੇਜਰੀਵਾਲ ਅਤੇ ਕਰਨਾਟਕਾ ਦੇ ਮੁੱਖ ਮੰਤਰੀ ਸ੍ਰੀ ਬਸਾਵਾਰਾਜ ਬੋਮਈ ਨੂੰ ਪੱਤਰ ਲਿੱਖ ਕੇ ਜਲਦ ਸਮਾਂ ਦੇਣ ਲਈ ਆਖਿਆ ਹੈ।

ਇਸੇ ਦੌਰਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਬੰਦੀ ਸਿੰਘਾਂ ਦੀ ਰਿਹਾਈ ਦਾ ਮਾਮਲਾ ਵਿਚਾਰਨ ਲਈ ਸਮਾਂ ਮਿਲਣ 'ਤੇ ੧੧ ਮੈਂਬਰੀ ਕਮੇਟੀ ਦੇ ਸਾਰੇ ਮੈਂਬਰ ਪ੍ਰਧਾਨ ਮੰਤਰੀ, ਗ੍ਰਹਿ ਮੰਤਰੀ ਸਮੇਤ ਦਿੱਲੀ ਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਨੂੰ ਮਿਲਣਗੇ। ਉਨ੍ਹਾਂ ਕਿਹਾ ਕਿ ਸਮਾਂ ਲੈਣ ਲਈ ਭੇਜੇ ਪੱਤਰ ਨਾਲ ੧੧ ਮੈਂਬਰਾਂ ਦੀ ਸੂਚੀ ਵੀ ਭੇਜੀ ਗਈ ਹੈ। ਉਨ੍ਹਾਂ ਕਿਹਾ ਕਿ ਪ੍ਰਧਾਨ ਮੰਤਰੀ ਤੇ ਗ੍ਰਹਿ ਮੰਤਰੀ ਤੋਂ ੧੫ ਦਿਨਾ ਦੇ ਅੰਦਰ ਸਮੇਂ ਦੀ ਮੰਗ ਕੀਤੀ ਹੈ ਜਦਕਿ ਦਿੱਲੀ ਤੇ ਕਰਨਾਟਕਾ ਦੇ ਮੁੱਖ ਮੰਤਰੀਆਂ ਨੂੰ ਜਲਦ ਤੋਂ ਜਲਦ ਮੁਲਾਕਾਤ ਦੀ ਹਾਮੀ ਭਰਨ ਲਈ ਲਿਖਿਆ ਗਿਆ ਹੈ।

੨੪ ਮਈ

# ਸ਼੍ਰੋਮਣੀ ਕਮੇਟੀ ਦੇ ਸੇਵਾ-ਮੁਕਤ ਹੋ ਚੁੱਕੇ ਅਧਿਕਾਰੀ ਤੇ ਕਰਮਚਾਰੀ ਭਲਾਈ ਫੰਡ ਸਕੀਮ ਤਹਿਤ ਸਨਮਾਨਿਤ

ਅੰਮ੍ਰਿਤਸਰ- ਬੀਤੇ ਸਮੇਂ ਦੌਰਾਨ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਤੋਂ ਸੇਵਾਮੁਕਤ ਹੋ ਚੁੱਕੇ ਅਧਿਕਾਰੀ ਤੇ ਕਰਮਚਾਰੀਆਂ ਨੂੰ ਮੁਲਾਜ਼ਮ ਭਲਾਈ ਫੰਡ ਸਕੀਮ ਤਹਿਤ ਸਨਮਾਨਿਤ ਕੀਤਾ ਗਿਆ। ਇਨ੍ਹਾਂ ਸਾਬਕਾ ਮੁਲਾਜ਼ਮਾਂ ਵਿਚ ਸਕੱਤਰ ਸ. ਸੁਖਦੇਵ ਸਿੰਘ ਭੂਰਾ ਕੋਹਨਾ, ਸ. ਮਹਿੰਦਰ ਸਿੰਘ ਆਹਲੀ, ਵਧੀਕ ਮੈਨੇਜਰ

ਸ. ਦਰਸ਼ਨ ਸਿੰਘ, ਸੁਪਰਵਾਈਜ਼ਰ ਸ. ਜੱਸਾ ਸਿੰਘ, ਸ. ਜਸਪਾਲ ਸਿੰਘ, ਗੁਰਦੁਆਰਾ ਇੰਸਪੈਕਟਰ ਸ. ਦੀਵਾਨ ਸਿੰਘ, ਡਰਾਈਵਰ ਸ. ਮਹਿੰਦਰ ਸਿੰਘ, ਸੇਵਾਦਾਰ ਭਾਈ ਰਣਜੋਧ ਸਿੰਘ, ਸ. ਸੁੱਚਾ ਸਿੰਘ ਤੇ ਸਫ਼ਾਈ ਸੇਵਾਦਾਰ ਸ੍ਰੀ ਪ੍ਰੇਮ ਕੁਮਾਰ ਸ਼ਾਮਲ ਸਨ। ਸ਼੍ਰੋਮਣੀ ਕਮੇਟੀ ਦਫ਼ਤਰ ਵਿਖੇ ਕੀਤੇ ਗਏ ਸਮਾਗਮ ਦੌਰਾਨ ਇਨ੍ਹਾਂ ਮੁਲਾਜ਼ਮਾਂ ਨੂੰ ਸਿਰੋਪਾਓ, ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੀ ਤਸਵੀਰ, ਲੋਈ ਤੇ ਮੁਲਾਜ਼ਮ ਭਲਾਈ ਸਕੀਮ ਤਹਿਤ ੩੧-੩੧ ਹਜ਼ਾਰ ਰੁਪਏ ਦੇ ਕੇ ਸਨਮਾਨਿਤ ਕੀਤਾ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਰਾਜਿੰਦਰ ਸਿੰਘ ਮਹਿਤਾ, ਵਧੀਕ ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸਾਬਕਾ ਸਕੱਤਰ ਸ. ਹਰਭਜਨ ਸਿੰਘ ਮਨਾਵਾਂ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਮਹਿੰਦਰ ਸਿੰਘ ਆਹਲੀ, ਮੀਤ ਸਕੱਤਰ ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ ਨੇ ਸੰਬੋਧਨ ਕੀਤਾ। ਬੁਲਾਰਿਆਂ ਨੇ ਕਿਹਾ ਕਿ ਸ਼੍ਰੋਮਣੀ ਕਮੇਟੀ ਸਿੱਖ ਪੰਥ ਦੀ ਮਹਾਨ ਸੰਸਥਾ ਹੈ, ਜਿਸ ਵਿਚ ਸੇਵਾ ਕਰਨਾ ਮਾਣ ਵਾਲੀ ਗੱਲ ਹੈ। ਉਨ੍ਹਾਂ ਕਿਹਾ ਕਿ ਨਵੇਂ ਮੁਲਾਜ਼ਮਾਂ ਨੂੰ ਸੇਵਾ ਮੁਕਤ ਹੋਏ ਅਧਿਕਾਰੀਆਂ ਦੇ ਤਜ਼ਰਬੇ ਤੋਂ ਸੇਧ ਲੈਣੀ ਚਾਹੀਦੀ ਹੈ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੀਤ ਸਕੱਤਰ ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਨਿਰਵੈਲ ਸਿੰਘ, ਸ. ਸੁਖਬੀਰ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ ਤੋਂ ਇਲਾਵਾ ਸੇਵਾ-ਮੁਕਤ ਅਧਿਕਾਰੀਆਂ ਦੇ ਪਰਿਵਾਰਕ ਮੈਂਬਰ ਵੀ ਹਾਜ਼ਰ ਸਨ। ੨੫ ਮਈ

# ਸਾਕਾ ਸ੍ਰੀ ਪੰਜਾ ਸਾਹਿਬ ਦੀ ਪਹਿਲੀ ਸ਼ਤਾਬਦੀ ਮੌਕੇ ਸ਼੍ਰੋਮਣੀ ਕਮੇਟੀ ਪਾਕਿਸਤਾਨ ਲਿਜਾਏਗੀ ਵਿਸ਼ੇਸ਼ ਜਥਾ-ਐਡਵੋਕੇਟ ਧਾਮੀ

## ਸ਼ਤਾਬਦੀ ਮੌਕੇ ਸ੍ਰੀ ਅੰਮ੍ਰਿਤਸਰ ਵਿਖੇ ਵੀ ਹੋਵੇਗਾ ਵਿਸ਼ੇਸ਼ ਗੁਰਮਤਿ ਸਮਾਗਮ

## ਗੁਰੂ ਕੇ ਬਾਗ ਦੇ ਮੋਰਚੇ ਦੀ ਸ਼ਤਾਬਦੀ ਵੀ ਵਿਸ਼ਾਲ ਪੱਧਰ 'ਤੇ ਮਨਾਈ ਜਾਵੇਗੀ

ਚੰਡੀਗੜ੍ਹ- ਗੁਰਦੁਆਰਾ ਸ੍ਰੀ ਪੰਜਾ ਸਾਹਿਬ ਦੇ ਸ਼ਹੀਦੀ ਸਾਕੇ ਦੇ ੧੦੦ ਸਾਲਾ ਸ਼ਤਾਬਦੀ ਸਮਾਗਮਾਂ ਦੀਆਂ ਤਿਆਰੀਆਂ ਨੂੰ ਲੈ ਕੇ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕੀਤੀ ਗਈ ਬੈਠਕ ਦੌਰਾਨ ਪਾਕਿਸਤਾਨ ਵਿਖੇ ਸਿੱਖ ਸ਼ਰਧਾਲੂਆਂ ਦਾ ਇਕ ਵਿਸ਼ੇਸ਼ ਜਥਾ ਲੈ ਕੇ ਜਾਣ ਦੇ ਨਾਲ-ਨਾਲ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਵਿਸ਼ੇਸ਼ ਸਮਾਗਮ ਸਜਾਉਣ ਦਾ ਫੈਸਲਾ ਕੀਤਾ ਗਿਆ ਹੈ। ਚੰਡੀਗੜ੍ਹ ਸਥਿਤ ਸ਼੍ਰੋਮਣੀ ਕਮੇਟੀ ਦੇ ਉੱਪ ਦਫ਼ਤਰ ਵਿਖੇ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੀ ਅਗਵਾਈ ਵਿਚ ਸ਼ਤਾਬਦੀ ਕਮੇਟੀ ਦੀ ਇਕੱਤਰਤਾ ਦੌਰਾਨ ਇਸ ਇਤਿਹਾਸਕ ਮੌਕੇ 'ਤੇ ਕੀਤੇ ਜਾਣ ਵਾਲੇ ਸਮਾਗਮਾਂ ਦੀ ਰੂਪ ਰੇਖਾ ਤੈਅ ਕਰਦਿਆਂ ਭਾਰਤ ਅਤੇ ਪਾਕਿਸਤਾਨ ਵਿਖੇ ਕਰਵਾਏ ਜਾਣ ਵਾਲੇ ਸਮਾਗਮਾਂ ਤੋਂ ਇਲਾਵਾ ਵੱਖ-ਵੱਖ ਭਾਸ਼ਾਵਾਂ ਵਿਚ ਸ੍ਰੀ ਪੰਜਾ ਸਾਹਿਬ ਸਾਕੇ ਦੇ ਸ਼ਹੀਦਾਂ ਸਬੰਧੀ ਕਿਤਾਬਚੇ ਤਿਆਰ ਕਰਵਾ ਕੇ ਵੰਡਣ ਅਤੇ ਸਕੂਲਾਂ ਕਾਲਜਾਂ ਵਿਚ ਸ਼ਤਾਬਦੀ ਨੂੰ ਸਮਰਪਿਤ ਧਾਰਮਿਕ ਮੁਕਾਬਲੇ ਕਰਵਾਉਣ 'ਤੇ ਮੋਹਰ ਲਗਾਈ ਗਈ ਹੈ। ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜਾਣਕਾਰੀ ਦਿੰਦਿਆਂ ਦੱਸਿਆ ਹੈ ਕਿ ੩੦ ਅਕਤੂਬਰ ੨੦੨੨ ਨੂੰ ਸਾਕਾ ਸ੍ਰੀ ਪੰਜਾ ਸਾਹਿਬ ਦੀ ੧੦੦ ਸਾਲਾ ਸ਼ਤਾਬਦੀ ਪੰਥਕ ਜਾਹੋ-ਜਲਾਲ ਮਨਾਈ ਜਾਵੇਗੀ, ਜਿਸ ਨੂੰ ਲੈ ਕੇ ਸ਼੍ਰੋਮਣੀ ਕਮੇਟੀ ਨੇ ਤਿਆਰੀਆਂ ਆਰੰਭੀਆਂ ਹਨ। ਉਨ੍ਹਾਂ ਦੱਸਿਆ ਕਿ ਪਾਕਿਸਤਾਨ ਵਿਖੇ ਹੋਣ ਵਾਲੇ ਸ਼ਤਾਬਦੀ ਸਮਾਗਮਾਂ ਵਿਚ ਸ਼੍ਰੋਮਣੀ ਕਮੇਟੀ ਵੱਲੋਂ ਸ਼ਰਧਾਲੂਆਂ ਦਾ ਜਥਾ ਸ਼ਾਮਲ ਹੋਵੇਗਾ। ਪਾਕਿਸਤਾਨ ਵਿਖੇ ਹੋਣ ਵਾਲੇ ਸਮਾਗਮਾਂ ਸਬੰਧੀ ਪਾਕਿਸਤਾਨ ਸਿੱਖ ਗੁਰਦੁਆਰਾ

ਪ੍ਰਬੰਧਕ ਕਮੇਟੀ ਅਤੇ ਸਰਕਾਰ ਦੇ ਸਬੰਧਤ ਵਿਭਾਗ ਨਾਲ ਵਿਚਾਰ-ਵਟਾਂਦਰੇ ਲਈ ਇਕ ਵਫ਼ਦ ਪਾਕਿਸਤਾਨ ਭੇਜਿਆ ਜਾਵੇਗਾ। ਪਾਕਿਸਤਾਨ ਜਾਣ ਵਾਲੇ ਸ਼ਰਧਾਲੂਆਂ ਦੀ ਵੀਜ਼ਾ ਫੀਸ ਆਦਿ ਦੇ ਖਰਚੇ ਧਰਮ ਪ੍ਰਚਾਰ ਕਮੇਟੀ ਕਰੇਗੀ। ਉਨ੍ਹਾਂ ਕਿਹਾ ਕਿ ਸ੍ਰੀ ਪੰਜਾ ਸਾਹਿਬ ਦੇ ਸ਼ਹੀਦੀ ਸਾਕੇ ਸਬੰਧੀ ੨੯ ਤੇ ੩੦ ਅਕਤੂਬਰ ਨੂੰ ਦੋ ਦਿਨਾਂ ਵਿਸ਼ਾਲ ਗੁਰਮਤਿ ਸਮਾਗਮ ਗੁਰਦੁਆਰਾ ਸ੍ਰੀ ਮੰਜੀ ਸਾਹਿਬ ਦੀਵਾਨ ਹਾਲ ਸ੍ਰੀ ਅੰਮ੍ਰਿਤਸਰ ਵਿਖੇ ਵੀ ਕਰਵਾਇਆ ਜਾਵੇਗਾ, ਜਿਸ ਵਿਚ ਪੰਥ ਦੀ ਪ੍ਰਮੁੱਖ ਸ਼ਖ਼ਸੀਅਤਾਂ ਸ਼ਾਮਲ ਹੋਣਗੀਆਂ। ਇਸੇ ਤਰ੍ਹਾਂ ਇਕ ਸਮਾਗਮ ੨੨ ਅਕਤੂਬਰ ਨੂੰ ਸ੍ਰੀ ਅਨੰਦਪੁਰ ਸਾਹਿਬ ਵਿਖੇ ਹੋਵੇਗਾ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਇਸੇ ਤਰ੍ਹਾਂ ਗੁਰਦੁਆਰਾ ਗੁਰੂ ਕੇ ਬਾਗ ਦੇ ਮੋਰਚੇ ਦੀ ਪਹਿਲੀ ਸ਼ਤਾਬਦੀ ਵੀ ਵਿਸ਼ਾਲ ਪੱਧਰ 'ਤੇ ਮਨਾਈ ਜਾਵੇਗੀ, ਜਿਸ ਸਬੰਧ ਵਿਚ ੩੦ ਅਗਸਤ ੨੦੨੨ ਨੂੰ ਗੁਰਦੁਆਰਾ ਗੁਰੂ ਕਾ ਬਾਗ ਘੁਕੇਵਾਲੀ ਅੰਮ੍ਰਿਤਸਰ ਵਿਖੇ ਸਮਾਗਮ ਹੋਵੇਗਾ। ਉਨ੍ਹਾਂ ਦੱਸਿਆ ਕਿ ਇਨ੍ਹਾਂ ਦੋਹਾਂ ਸ਼ਤਾਬਦੀਆਂ ਦੇ ਸਬੰਧ ਵਿਚ ਵਿਸ਼ੇਸ਼ ਇਤਿਹਾਸਕ ਕਿਤਾਬਚੇ ਵੱਖ-ਵੱਖ ਭਾਸ਼ਾਵਾਂ ਵਿਚ ਤਿਆਰ ਕਰਕੇ ਵੰਡੇ ਜਾਣਗੇ ਅਤੇ ਇਸ ਦੇ ਨਾਲ ਹੀ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਸਕੂਲਾਂ ਕਾਲਜਾਂ ਵਿਚ ਧਾਰਮਿਕ ਮੁਕਾਬਲਿਆਂ ਦਾ ਆਯੋਜਨ ਕੀਤਾ ਜਾਵੇਗਾ। ਇਸੇ ਤਰ੍ਹਾਂ ਸ਼ਤਾਬਦੀ ਨੂੰ ਸਮਰਪਿਤ ਇਤਿਹਾਸਕ ਚਿੱਤਰਪ੍ਰਦਰਸ਼ਨੀ ਵਿਸ਼ੇਸ਼ ਤੌਰ 'ਤੇ ਤਿਆਰ ਕੀਤੀ ਜਾਵੇਗੀ, ਜਿਸ ਵਿਚ ਉਸ ਸਮੇਂ ਦੇ ਵਾਕਿਆਤ ਨੂੰ ਤਸਵੀਰਾਂ ਰਾਹੀਂ ਦਰਸਾਇਆ ਜਾਵੇਗਾ। ਗੁਰਦੁਆਰਾ ਗੁਰੂ ਕਾ ਬਾਗ ਮੋਰਚਾ ਅਤੇ ਸਾਕਾ ਸ੍ਰੀ ਪੰਜਾ ਸਾਹਿਬ ਦੇ ਇਤਿਹਾਸ ਬਾਰੇ ਦਸਤਾਵੇਜੀ ਡਾਕੂਮੈਂਟਰੀਆਂ ਵੀ ਤਿਆਰ ਕੀਤੀਆਂ ਜਾਣਗੀਆਂ। ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਦੇ ਨਾਲ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿ: ਸੁਰਿੰਦਰ ਸਿੰਘ, ਅੰਤ੍ਰਿੰਗ ਮੈਂਬਰ ਸ. ਅਮਰਜੀਤ ਸਿੰਘ ਬੰਡਾਲਾ, ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸਕੱਤਰ ਸ. ਸੁਖਮਿੰਦਰ ਸਿੰਘ, ਸ. ਬਲਵਿੰਦਰ ਸਿੰਘ ਕਾਹਲਵਾਂ, ਯਾਤਰਾ ਵਿਭਾਗ ਦੇ ਇੰਚਾਰਜ ਸ. ਬਲਵਿੰਦਰ ਸਿੰਘ ਖੈਰਾਬਾਦ ਆਦਿ ਮੌਜੂਦ ਸਨ। ੨੭ ਮਈ

## ਪੰਜਾਬ ਯੂਨੀਵਰਸਿਟੀ ਨੂੰ ਕੇਂਦਰੀ ਯੂਨੀਵਰਸਿਟੀ ਬਣਾਉਣ ਤੋਂ ਰੋਕਣ ਲਈ ਪੰਜਾਬ ਸਰਕਾਰ ਸੰਜੀਦਾ ਹੋਵੇ- ਐਡਵੋਕੇਟ ਧਾਮੀ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਪੰਜਾਬ ਯੂਨੀਵਰਸਿਟੀ ਚੰਡੀਗੜ੍ਹ ਨੂੰ ਕੇਂਦਰੀ ਯੂਨੀਵਰਸਿਟੀ 'ਚ ਤਬਦੀਲ ਕਰਨ ਤੋਂ ਰੋਕਣ ਲਈ ਪੰਜਾਬ ਸਰਕਾਰ ਨੂੰ ਗੰਭੀਰ ਯਤਨ ਕਰਨ ਲਈ ਆਖਿਆ ਹੈ। ਉਨ੍ਹਾਂ ਕਿਹਾ ਕਿ ਪੰਜਾਬ ਯੂਨੀਵਰਸਿਟੀ ਬਾਰੇ ਮਾਣਯੋਗ ਹਾਈਕੋਰਟ ਵਿਚ ਪੰਜਾਬ ਦੇ ਹਿੱਤਾਂ ਨੂੰ ਸਾਹਮਣੇ ਰੱਖ ਕੇ ਪੱਖ ਪੂਰਿਆ ਜਾਣਾ ਚਾਹੀਦਾ ਸੀ, ਜਿਸ ਵਿਚ ਪੰਜਾਬ ਦੀ ਸਰਕਾਰ ਨਾਕਾਮ ਨਜ਼ਰ ਆ ਰਹੀ ਹੈ। ਉਨ੍ਹਾਂ ਕਿਹਾ ਕਿ ਪੰਜਾਬ ਯੂਨੀਵਰਸਿਟੀ ਕਿਸੇ ਵੀ ਕੀਮਤ 'ਤੇ ਕੇਂਦਰੀ ਯੂਨੀਵਰਸਿਟੀ ਨਹੀਂ ਬਣਨੀ ਚਾਹੀਦੀ ਅਤੇ ਇਸ ਮਾਮਲੇ ਵਿਚ ਪੰਜਾਬ ਸਰਕਾਰ ਨੂੰ ਸੰਜੀਦਾ ਹੋਣ ਦੀ ਲੋੜ ਹੈ। ਸਰਕਾਰ ਇਸ ਮਾਮਲੇ 'ਚ ਵੱਡੇ ਵਕੀਲਾਂ ਨਾਲ ਮਸ਼ਵਰਾ ਕਰਕੇ ਮਾਮਲਾ ਅੱਗੇ ਵਧਾਏ, ਤਾਂ ਜੋ ਪੰਜਾਬ ਦੀ ਵਿਰਾਸਤ ਸੁਰੱਖਿਅਤ ਰਹੇ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਆਖਿਆ ਕਿ ਇਸ ਤੋਂ ਪਹਿਲਾਂ ਕੇਂਦਰ ਸਰਕਾਰ ਵੱਲੋਂ ਚੰਡੀਗੜ੍ਹ ਦੇ ਮੁਲਾਜ਼ਮਾਂ 'ਤੇ ਕੇਂਦਰ ਦੇ ਸੇਵਾ ਨਿਯਮ ਲਾਗੂ ਕਰਨ ਦਾ ਪੰਜਾਬ ਵਿਰੋਧੀ ਫੈਸਲਾ ਸਾਹਮਣੇ ਆਇਆ ਸੀ ਅਤੇ ਹੁਣ ਪੰਜਾਬ ਯੂਨੀਵਰਸਿਟੀ ਨੂੰ ਕੇਂਦਰੀ ਯੂਨੀਵਰਸਿਟੀ ਬਣਾਉਣ ਦੇ ਕੇਸ ਵਿਚ ਇਹ ਯੂਨੀਵਰਸਿਟੀ ਪੰਜਾਬ ਤੋਂ ਖੁਸਦੀ ਨਜ਼ਰ ਆ ਰਹੀ ਹੈ। ਉਨ੍ਹਾਂ ਆਖਿਆ ਕਿ ਪੰਜਾਬ ਦੇ ਹੱਕਾਂ ਤੇ ਹਿੱਤਾਂ 'ਤੇ ਡਾਕਾ ਬਰਦਾਸ਼ਤਯੋਗ ਨਹੀਂ ਹੈ, ਲਿਹਾਜ਼ਾ ਪੰਜਾਬ

ਸਰਕਾਰ ਪੰਜਾਬ ਨਾਲ ਜੁੜੇ ਸਰੋਕਾਰਾਂ ਪ੍ਰਤੀ ਸੰਜੀਦਾ ਹੋਵੇ। ੨੫ ਮਈ

## ਫੈਸ਼ਨ ਸ਼ੋਅ ਦੇ ਨਾਂ ਹੇਠ ਸਿੱਖ ਕਕਾਰਾਂ ਦੀ ਬੇਅਦਬੀ ਕਰਨ ਦਾ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਲਿਆ ਸਖ਼ਤ ਨੋਟਿਸ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦਿੱਲੀ 'ਚ ਇਕ ਫੈਸ਼ਨ ਸ਼ੋਅ ਦੌਰਾਨ ਸਿੱਖ ਕਕਾਰਾਂ ਦੀ ਬੇਅਦਬੀ ਕਰਨ ਦਾ ਨੋਟਿਸ ਲੈਂਦਿਆਂ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਦੀ ਮੰਗ ਕੀਤੀ ਹੈ। ਐਡਵੋਕੇਟ ਧਾਮੀ ਨੇ ਕਿਹਾ ਕਿ ਕਕਾਰ ਸਿੱਖ ਧਰਮ ਦਾ ਅਨਿੱਖੜਵਾਂ ਅੰਗ ਹਨ ਅਤੇ ਇਨ੍ਹਾਂ ਨੂੰ ਧਾਰਨ ਕਰਨ ਦੀ ਮਰਿਯਾਦਾ ਹੈ। ਉਨ੍ਹਾਂ ਕਿਹਾ ਕਿ ਕੁਝ ਲੋਕ ਸਿੱਖ ਪਹਿਰਾਵੇ ਅਤੇ ਕਕਾਰਾਂ ਦੀ ਗਲਤ ਵਰਤੋਂ ਕਰਕੇ ਸਿੱਖਾਂ ਦੀਆਂ ਧਾਰਮਿਕ ਭਾਵਨਾਵਾਂ ਨੂੰ ਭੜਕਾ ਰਹੇ ਹਨ ਅਤੇ ਸਰਕਾਰਾਂ ਇਨ੍ਹਾਂ ਲੋਕਾਂ ਖਿਲਾਫ ਕੋਈ ਢੁੱਕਵੀ ਕਾਰਵਾਈ ਨਹੀਂ ਕਰਦੀਆਂ। ਉਨ੍ਹਾਂ ਕਿਹਾ ਕਿ ਵਾਇਰਲ ਹੋਈ ਇਕ ਵੀਡੀਓ ਜੋ ਦਿੱਲੀ ਦੀ ਦੱਸੀ ਜਾ ਰਹੀ ਹੈ, ਵਿਚ ਲੜਕੀਆਂ ਦੇ ਸਿਰ ਤੇ ਪੱਗ ਤੇ ਉਪਰੋਂ ਦੀ ਕ੍ਰਿਪਾਨ ਪਵਾ ਕੇ ਫੈਸ਼ਨ ਸੋਅ ਵਿਚ ਪੇਸ਼ ਕੀਤਾ ਜਾ ਰਿਹਾ ਹੈ। ਉਨ੍ਹਾਂ ਕਿਹਾ ਕਿ ਇਸ ਮਾਮਲੇ ਸਬੰਧੀ ਸਿੱਖ ਮਿਸ਼ਨ ਦਿੱਲੀ ਦੇ ਇੰਚਾਰਜ ਦੀ ਡਿਊਟੀ ਲਗਾਈ ਗਈ ਹੈ ਤਾਂ ਜੋ ਮੁਕੰਮਲ ਜਾਂਚ ਕਰਕੇ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਕੀਤੀ ਜਾ ਸਕੇ। ਉਨ੍ਹਾਂ ਸਰਕਾਰ ਨੂੰ ਤਾੜਨਾ ਕੀਤੀ ਕਿ ਦੋਸ਼ੀਆਂ ਖਿਲਾਫ ਸਖ਼ਤ ਕਾਰਵਾਈ ਕੀਤੀ ਜਾਵੇ ਤਾਂ ਤੋ ਕੋਈ ਕਿ ਧਾਰਮਿਕ ਭਾਵਨਾਵਾਂ ਨਾਲ ਖਿਲਵਾੜ ਨਾ ਕਰ ਸਕੇ। ੨੯ ਮਈ

## ਜੂਨ 1984 ਦੇ ਘੱਲੂਘਾਰੇ ਸਮੇਂ ਗੋਲੀ ਲੱਗਣ ਨਾਲ ਜ਼ਖ਼ਮੀ ਹੋਏ ਪਾਵਨ ਸਰੂਪ ਨੂੰ ਸੰਗਤ ਦੇ ਦਰਸ਼ਨਾਂ ਲਈ ਕੀਤਾ ਸੁਸ਼ੋਭਿਤ

ਅੰਮ੍ਰਿਤਸਰ- ਭਾਰਤ ਦੀ ਕਾਂਗਰਸ ਸਰਕਾਰ ਵੱਲੋਂ ਜੂਨ ੧੯੮੪ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਅਤੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ 'ਤੇ ਕੀਤੇ ਗਏ ਫ਼ੌਜੀ ਹਮਲੇ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਵਿਖੇ ਗੋਲੀ ਲੱਗਣ ਕਾਰਨ ਜ਼ਖ਼ਮੀ ਹੋਏ ਸ੍ਰੀ ਗੁਰੂ ਗ੍ਰੰਥ ਸਾਹਿਬ ਦੇ ਪਾਵਨ ਸਰੂਪ ਦੇ ਸੰਗਤ ਨੂੰ ਦਰਸ਼ਨ ਕਰਵਾਉਣ ਲਈ ਅੱਜ ਸ੍ਰੀ ਅਕਾਲ ਤਖ਼ਤ ਸਾਹਿਬ ਨਜ਼ਦੀਕ ਗੁਰਦੁਆਰਾ ਸ਼ਹੀਦ ਗੰਜ ਬਾਬਾ ਗੁਰਬਖ਼ਸ਼ ਸਿੰਘ ਜੀ ਵਿਖੇ ਸੁਸ਼ੋਭਿਤ ਕੀਤਾ ਗਿਆ ਹੈ। ਸ਼੍ਰੋਮਣੀ ਕਮੇਟੀ ਵੱਲੋਂ ਬੀਤੇ ਸਾਲ ਘੱਲੂਘਾਰਾ ਹਫ਼ਤੇ ਦੌਰਾਨ ਇਸ ਪਾਵਨ ਸਰੂਪ ਦੇ ਸੰਗਤ ਨੂੰ ੩੭ ਸਾਲ ਬਾਅਦ ਪਹਿਲੀ ਵਾਰ ਦਰਸ਼ਨ ਕਰਵਾਏ ਗਏ ਸਨ, ਜਿਸ ਦੀ ਲਗਾਤਾਰਤਾ ਵਿਚ ਇਸ ਵਾਰ ਵੀ ਜਾਰੀ ਰੱਖੀ ਗਈ ਹੈ। ਇਸ ਪਾਵਨ ਸਰੂਪ ਦੇ ਗੁਰਦੁਆਰਾ ਸ਼ਹੀਦ ਬਾਬਾ ਗੁਰਬਖ਼ਸ਼ ਸਿੰਘ ਵਿਖੇ ਸੰਗਤਾਂ ੫ ਜੂਨ ਤੱਕ ਰੋਜ਼ਾਨਾ ਸਵੇਰ ਤੋਂ ਸ਼ਾਮ ਤੱਕ ਦਰਸ਼ਨ ਕਰ ਸਕਣਗੀਆਂ। ਇਸ ਜ਼ਖ਼ਮੀ ਹੋਏ ਪਾਵਨ ਸਰੂਪ ਦੇ ਨਾਲ ਇਸ ਵਿਚ ਲੱਗੀ ਗੋਲੀ ਵੀ ਸੰਗਤ ਨੂੰ ਦਿਖਾਈ ਜਾ ਰਹੀ ਹੈ। ਅੱਜ ਇਹ ਪਾਵਨ ਸਰੂਪ ਗੁਰਦੁਆਰਾ ਸਾਹਿਬ ਵਿਖੇ ਸੁਸ਼ੋਭਿਤ ਕਰਨ ਲਈ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਰਾਜਦੀਪ ਸਿੰਘ ਨੇ ਸੇਵਾ ਨਿਭਾਈ, ਜਦਕਿ ਇਸ ਬਾਰੇ ਸੰਗਤ ਨੂੰ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਗੁਰਮੁੱਖ ਸਿੰਘ ਨੇ ਜਾਣਕਾਰੀ ਦਿੱਤੀ। ਗਿਆਨੀ ਗੁਰਮੁੱਖ ਸਿੰਘ ਨੇ ਸੰਗਤ ਨਾਲ ਵਿਚਾਰ ਸਾਂਝੇ ਕਰਦਿਆਂ ਕਿਹਾ ਕਿ ਇਹ ਜ਼ਖ਼ਮੀ ਪਾਵਨ ਸਰੂਪ ਸਿੱਖ ਕੌਮ 'ਤੇ ਹੋਏ ਜ਼ੁਲਮਾਂ ਦੀ ਮੂੰਹ ਬੋਲਦੀ ਤਸਵੀਰ ਹੈ, ਜਿਸ ਨੂੰ ਦੇਖ ਕੇ ਹਰ ਮਨੁੱਖ ਦਾ ਹਿਰਦਾ ਪੀੜਾ ਨਾਲ ਭਰ ਜਾਂਦਾ ਹੈ। ਉਨ੍ਹਾਂ ਕਿਹਾ ਕਿ ਸਿੱਖ ਕੌਮ ਸਿੱਖਾਂ 'ਤੇ ਹੋਏ ਇਸ ਅੱਤਿਆਚਾਰ

ਨੂੰ ਕਦੇ ਵੀ ਭੁਲਾ ਨਹੀਂ ਸਕਦੀ।

ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਾਬਕਾ ਸੀਨੀਅਰ ਮੀਤ ਪ੍ਰਧਾਨ ਸ. ਸੁਰਜੀਤ ਸਿੰਘ ਭਿੱਟੇਵੱਡ ਨੇ ਗੱਲਬਾਤ ਕਰਦਿਆਂ ਕਿਹਾ ਕਿ ਜੂਨ ੧੯੮੪ ਵਿਚ ਕੇਂਦਰ ਦੀ ਕਾਂਗਰਸ ਸਰਕਾਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਫ਼ੌਜੀ ਹਮਲਾ ਕਰਕੇ ਸਿੱਖ ਕੌਮ ਨੂੰ ਗਹਿਰੇ ਜ਼ਖ਼ਮ ਦਿੱਤੇ ਹਨ। ਉਨ੍ਹਾਂ ਕਿਹਾ ਕਿ ਆਪਣੇ ਹੀ ਦੇਸ਼ ਦੀ ਸਰਕਾਰ ਵੱਲੋਂ ਕੀਤੇ ਗਏ ਵਹਿਸ਼ੀਆਨਾ ਹਮਲੇ ਤੋਂ ਆਉਣ ਵਾਲੀਆਂ ਪੀੜ੍ਹੀਆਂ ਦਾ ਜਾਣੂ ਕਰਵਾਉਣਾ ਜ਼ਰੂਰੀ ਹੈ, ਜਿਸ ਤਹਿਤ ਜ਼ਖ਼ਮੀ ਹੋਏ ਪਾਵਨ ਸਰੂਪ ਦੇ ਸੰਗਤ ਨੂੰ ਦਰਸ਼ਨ ਕਰਵਾਉਣ ਦਾ ਫੈਸਲਾ ਕੀਤਾ ਗਿਆ ਹੈ।

ਇਸ ਤੋਂ ਪਹਿਲਾਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਕੀਤਾ ਗਿਆ ਅਤੇ ਅਰਦਾਸ ਭਾਈ ਗੁਰਚਰਨ ਸਿੰਘ ਨੇ ਕੀਤੀ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਮੈਂਬਰ ਸ. ਸੁਰਜੀਤ ਸਿੰਘ ਭਿੱਟੇਵੱਡ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਖੁਸ਼ਵਿੰਦਰ ਸਿੰਘ ਭਾਟੀਆ, ਸ. ਸੁਖਵਰਸ਼ ਸਿੰਘ ਪੰਨੂ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਮੁੱਖ ਗ੍ਰੰਥੀ ਗਿਆਨੀ ਮਲਕੀਤ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਮੈਨੇਜਰ ਸ. ਹਰਪ੍ਰੀਤ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਵਧੀਕ ਮੈਨੇਜਰ ਸ. ਸਤਨਾਮ ਸਿੰਘ ਰਿਆੜ, ਸ. ਨਿਸ਼ਾਨ ਸਿੰਘ, ਸ. ਜਸਪਾਲ ਸਿੰਘ ਢੱਡੇ, ਹੈੱਡ ਪ੍ਰਚਾਰਕ ਭਾਈ ਜਸਵਿੰਦਰ ਸਿੰਘ ਸ਼ਹੂਰ, ਪ੍ਰਚਾਰਕ ਭਾਈ ਬਲਵੰਤ ਸਿੰਘ ਐਨੋਕੋਟ, ਭਾਈ ਗੁਰਬਚਨ ਸਿੰਘ ਕਲਸੀਆਂ, ਭਾਈ ਅਮਰ ਸਿੰਘ, ਭਾਈ ਗੁਰਨਾਮ ਸਿੰਘ, ਭਾਈ ਹਰਪ੍ਰੀਤ ਸਿੰਘ ਅਤੇ ਵੱਡੀ ਗਿਣਤੀ ਸੰਗਤਾਂ ਮੌਜੂਦ ਸਨ। ੨ ਜੂਨ

# ਸ਼੍ਰੋਮਣੀ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਪੰਚਮ ਪਾਤਸ਼ਾਹ ਜੀ ਦਾ ਸ਼ਹੀਦੀ ਦਿਹਾੜਾ ਮਨਾਇਆ ਗਿਆ

ਅੰਮ੍ਰਿਤਸਰ- ਪੰਜਵੇਂ ਪਾਤਸ਼ਾਹ ਸ੍ਰੀ ਗੁਰੂ ਅਰਜਨ ਦੇਵ ਜੀ ਦਾ ਸ਼ਹੀਦੀ ਦਿਹਾੜਾ ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਸ਼ਰਧਾ ਭਾਵਨਾ ਨਾਲ ਮਨਾਇਆ ਗਿਆ। ਇਸ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਪਾਏ ਗਏ, ਉਪਰੰਤ ਗੁਰਦੁਆਰਾ ਸ਼ਹੀਦ ਗੰਜ ਸਾਹਿਬ ਦੇ ਹਜ਼ੂਰੀ ਰਾਗੀ ਭਾਈ ਨਿਰਮਲ ਸਿੰਘ ਦੇ ਜਥੇ ਵੱਲੋਂ ਇਲਾਹੀ ਬਾਣੀ ਦਾ ਕੀਰਤਨ ਕੀਤਾ ਗਿਆ।

ਸ੍ਰੀ ਅਖੰਡਪਾਠ ਸਾਹਿਬ ਦੇ ਭੋਗ ਉਪਰੰਤ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਵਧੀਕ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ ਲੁਧਿਆਣਾ ਨੇ ਸ੍ਰੀ ਗੁਰੂ ਅਰਜਨ ਦੇਵ ਜੀ ਦੀ ਸ਼ਹਾਦਤ ਦੇ ਇਤਿਹਾਸ ਸਬੰਧੀ ਕਥਾ ਵਿਚਾਰ ਕੀਤੀ। ਉਨ੍ਹਾਂ ਸੰਗਤਾਂ ਨੂੰ ਗੁਰੂ ਸਾਹਿਬ ਜੀ ਦੇ ਜੀਵਨ ਇਤਿਹਾਸ ਤੋਂ ਪ੍ਰੇਰਨਾ ਲੈਣ ਦੀ ਅਪੀਲ ਕਰਦਿਆਂ ਬਾਣੀ ਅਤੇ ਬਾਣੇ ਨਾਲ ਜੁੜਨ ਲਈ ਪ੍ਰੇਰਿਆ। ਇਸ ਮੌਕੇ ਸਜਾਏ ਗਏ ਗੁਰਮਤਿ ਸਮਾਗਮ ਸਮੇਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਗ੍ਰੰਥੀ ਸਿੰਘ ਸਾਹਿਬ ਗਿਆਨੀ ਅਮਰਜੀਤ ਸਿੰਘ ਨੇ ਕਥਾ ਵਿਚਾਰਾਂ ਕੀਤੀਆਂ ਅਤੇ ਹਜ਼ੂਰੀ ਰਾਗੀ ਜਥਿਆਂ ਵੱਲੋਂ ਗੁਰਬਾਣੀ ਕੀਰਤਨ ਨਾਲ ਸੰਗਤਾਂ ਨੂੰ ਨਿਹਾਲ ਕੀਤਾ ਗਿਆ। ਸਮਾਗਮ ਸਮੇਂ ਢਾਡੀ, ਕਵੀਸ਼ਰ ਤੇ ਪ੍ਰਚਾਰਕ ਸਿੰਘਾਂ ਨੇ ਸੰਗਤਾਂ ਨੂੰ ਗੁਰ-ਇਤਿਹਾਸ ਸਰਵਨ ਕਰਵਾਇਆ ਅਤੇ ਕਵੀਆਂ ਵੱਲੋਂ ਗੁਰੂ ਸਾਹਿਬ ਜੀ ਨਾਲ ਸਬੰਧਤ ਕਵਿਤਾਵਾਂ ਪੇਸ਼ ਕੀਤੀਆਂ ਗਈਆਂ। ਸ੍ਰੀ ਗੁਰੂ ਅਰਜਨ ਦੇਵ ਜੀ ਦੇ ਸ਼ਹੀਦੀ ਦਿਹਾੜੇ ਮੌਕੇ ਸੰਗਤਾਂ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਸਮੇਤ ਗੁਰਧਾਮਾਂ ਤੇ ਸ਼ਰਧਾ ਨਾਲ ਹਾਜ਼ਰੀ

ਭਰੀ। ਇਸੇ ਦੌਰਾਨ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਤੇ ਗੁਰਦੁਆਰਾ ਸ੍ਰੀ ਰਾਮਸਰ ਸਾਹਿਬ ਵਿਖੇ ਵਿਸ਼ੇਸ਼ ਤੌਰ ਤੇ ਠੰਡੇ ਮਿੱਠੇ ਜਲ ਦੀਆਂ ਛਬੀਲਾਂ ਵੀ ਲਗਾਈਆਂ ਗਈਆਂ ਸਨ। ਇਸ ਮੌਕੇ ਸ਼੍ਰੋਮਣੀ ਕਮੇਟੀ ਮੈਂਬਰ ਭਾਈ ਮਨਜੀਤ ਸਿੰਘ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੈਨੇਜਰ ਸ. ਸੁਖਰਾਜ ਸਿੰਘ, ਪ੍ਰਚਾਰਕ ਭਾਈ ਦਿਲਬਾਗ ਸਿੰਘ, ਭਾਈ ਹਰਪ੍ਰੀਤ ਸਿੰਘ ਸਮੇਤ ਸੰਗਤਾਂ ਹਾਜਰ ਸਨ। ੩ ਜੂਨ

## ਯੂ.ਪੀ. 'ਚ 300 ਬੱਚਿਆਂ ਦਾ 7 ਦਿਨਾਂ ਗੁਰਮਤਿ ਕੈਂਪ ਆਯੋਜਿਤ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਆਰੰਭੀ ਗਈ ਧਰਮ ਪ੍ਰਚਾਰ ਲਹਿਰ ਤਹਿਤ ਉੱਤਰ ਪ੍ਰਦੇਸ਼ ਸਿਖ ਮਿਸ਼ਨ ਹਾਪੜ ਵੱਲੋਂ ਮੀਰੀ ਪੀਰੀ ਅਕੈਡਮੀ ਨਵਾਬਗੰਜ ਬਿਲਾਸਪੁਰ ਵਿਖੇ ਬੱਚਿਆਂ ਅਤੇ ਨੌਜਵਾਨਾਂ ਦਾ ਇੱਕ ਵਿਸ਼ਾਲ ਗੁਰਮਤਿ ਕੈਂਪ ਲਗਾਇਆ ਗਿਆ, ਜਿਸ ਵਿਚ ੩੦੦ ਦੇ ਕਰੀਬ ਬੱਚਿਆਂ ਨੇ ਸ਼ਮੂਲੀਅਤ ਕਰਕੇ ਸਿੱਖ ਧਰਮ ਇਤਿਹਾਸ ਬਾਰੇ ਜਾਣਕਾਰੀ ਹਾਸਲ ਕੀਤੀ। ਇੱਕ ਹਫਤੇ ਦੇ ਇਸ ਕੈਂਪ ਵਿਚ ਸ਼੍ਰੋਮਣੀ ਕਮੇਟੀ ਦੀ ਧਰਮ ਪ੍ਰਚਾਰ ਕਮੇਟੀ ਦੇ ਪ੍ਰਬੰਧ ਹੇਠ ਚੱਲਦੇ ਸਿੱਖ ਮਿਸ਼ਨ ਹਾਪੁੜ ਦੇ ਪ੍ਰਚਾਰਕਾਂ ਅਤੇ ਰਾਗੀ ਸਿੰਘਾਂ ਨੇ ਗੁਰਬਾਣੀ ਕੀਰਤਨ ਦੀ ਮੁਢਲੀ ਸਿਖਲਾਈ ਦੇਣ ਤੇ ਗੁਰਬਾਣੀ ਸੰਥਿਆ ਕਰਵਾਉਣ ਦੇ ਨਾਲ ਨਾਲ ਸਿੱਖ ਇਤਿਹਾਸ ਦ੍ਰਿੜ ਕਰਵਾਇਆ। ਇਸ ਦੇ ਨਾਲ ਹੀ ਗਤਕਾ ਅਧਿਆਪਕ ਨੇ ਸਿੱਖ ਮਾਰਸ਼ਲ ਆਰਟ ਦੀਆਂ ਕਲਾਸਾਂ ਵੀ ਲਗਾਈਆਂ। ਕੈਂਪ ਦੌਰਾਨ ਗੁਰਬਾਣੀ ਕੀਰਤਨ, ਕਵੀਸ਼ਰੀ, ਗੁਰਬਾਣੀ ਕੰਠ, ਸਿੱਖ ਇਤਿਹਾਸ ਦੇ ਆਮ ਗਿਆਨ ਸਬੰਧੀ ਜਾਣਕਾਰੀ ਦੇ ਮੁਕਾਬਲੇ ਵੀ ਕਰਵਾਏ ਗਏ।

ਸਮਾਪਤੀ ਸਮਾਰੋਹ ਸਮੇਂ ਧਰਮ ਪ੍ਰਚਾਰ ਕਮੇਟੀ ਦੇ ਮੈਂਬਰ ਭਾਈ ਅਜਾਇਬ ਸਿੰਘ ਅਭਿਆਸੀ ਨੇ ਸ਼ਮੂਲੀਅਤ ਕਰਦਿਆਂ ਜਿਥੇ ਵਧੀਆ ਕਾਰਗੁਜਾਰੀ ਦਿਖਾਉਣ ਵਾਲੇ ਬੱਚਿਆਂ ਨੂੰ ਸਨਮਾਨਿਤ ਕੀਤਾ ਉਥੇ ਹੀ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਵੱਲੋਂ ਕੈਂਪ ਵਿਚ ਸਹਿਯੋਗ ਕਰਨ ਵਲੀਆਂ ਸ਼ਖਸੀਅਤਾਂ ਤੇ ਸਿੱਖ ਮਿਸ਼ਨ ਹਾਪੜ ਦੇ ਨੁਮਾਇੰਦਿਆਂ ਦਾ ਧੰਨਵਾਦ ਕੀਤਾ। ਉਨ੍ਹਾਂ ਐਲਾਨ ਕੀਤਾ ਕਿ ਇਹ ਕੈਂਪ ਹਰ ਸਾਲ ਜਾਰੀ ਰੱਖਿਆ ਜਾਵੇਗਾ ਅਤੇ ਇਸ ਦੇ ਨਾਲ ਹੀ ਉਤਰ ਪ੍ਰਦੇਸ਼ ਦੇ ਸਿੱਖ ਵੱਸੋਂ ਵਾਲੇ ਪਿੰਡਾਂ ਅੰਦਰ ਗੁਰਦੁਆਰਾ ਸਾਹਿਬਾਨ ਵਿਚ ਬੱਚਿਆਂ ਨੂੰ ਸਮੇਂ ਸਮੇਂ ਗੁਰਮਤਿ ਦੀਆਂ ਕਲਾਸਾਂ ਲਗਾਈਆਂ ਜਾਣਗੀਆਂ। ਉਨ੍ਹਾਂ ਕਿਹਾ ਕਿ ਪੰਜਾਬ ਤੋਂ ਇਲਾਵਾ ਬਾਹਰਲੇ ਸੂਬਿਆਂ ਵਿਚ ਸਿੱਖੀ ਪ੍ਰਚਾਰ ਕਰਨਾ ਸ਼੍ਰੋਮਣੀ ਕਮੇਟੀ ਦਾ ਮੁੱਖ ਟੀਚਾ ਹੈ, ਜਿਸ ਤਹਿਤ ਧਰਮ ਪ੍ਰਚਾਰ ਕਮੇਟੀ ਦੇ ਪ੍ਰਚਾਰਕ ਜਥੇ ਬਾਖੂਬੀ ਕਾਰਜ ਕਰ ਰਹੇ ਹਨ।

ਇਸੇ ਦੌਰਾਨ ਕੈਂਪ ਵਿਚ ਭਾਗ ਭਾਗ ਲੈਣ ਵਾਲੇ ਬੱਚਿਆਂ ਨੂੰ ਧਰਮ ਪ੍ਰਚਾਰ ਕਮੇਟੀ, ਸ਼੍ਰੋਮਣੀ ਕਮੇਟੀ ਵੱਲੋਂ ਮੈਡਲ ਤੇ ਪ੍ਰਮਾਣ ਪੱਤਰ ਦੇ ਕੇ ਨਿਵਾਜਿਆ ਗਿਆ। ਇਸ ਮੌਕੇ ਸਿੱਖ ਮਿਸ਼ਨ ਹਾਪੜ ਦੇ ਇੰਚਾਰਜ ਸ. ਬ੍ਰਿਜਪਾਲ ਸਿੰਘ, ਪ੍ਰਚਾਰਕ ਭਾਈ ਹਰਜਿੰਦਰ ਸਿੰਘ, ਭਾਈ ਗਗਨਦੀਪ ਸਿੰਘ, ਕਵਸ਼ਿਰ ਭਾਈ ਸਤਨਾਮ ਸਿੰਘ, ਰਾਗੀ ਭਾਈ ਬ੍ਰਹਮ ਸਿੰਘ, ਸ. ਅਨੂਪ ਸਿੰਘ ਆਦਿ ਹਾਜ਼ਰ ਸਨ। ੩ ਜੂਨ

## ਜੂਨ 1984 ਦੇ ਘੱਲੂਘਾਰੇ ਸਬੰਧੀ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਆਰੰਭ

ਅੰਮ੍ਰਿਤਸਰ- ਭਾਰਤ ਦੀ ਕਾਂਗਰਸ ਸਰਕਾਰ ਵੱਲੋਂ ਜੂਨ ੧੯੮੪ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਕੀਤੇ ਗਏ ਫ਼ੌਜੀ ਹਮਲੇ ਦੌਰਾਨ ਸ਼ਹੀਦ ਹੋਏ ਸਿੰਘ, ਸਿੰਘਣੀਆਂ

ਤੇ ਬੱਚਿਆਂ ਨੂੰ ਸ਼ਰਧਾ ਤੇ ਸਤਿਕਾਰ ਭੇਟ ਕਰਨ ਲਈ ੬ ਜੂਨ ਨੂੰ ਕੀਤੇ ਜਾਣ ਵਾਲੇ ਸਾਲਾਨਾ ਸ਼ਹੀਦੀ ਸਮਾਗਮ ਦੇ ਸਬੰਧ ਵਿਚ ਅੱਜ ਸ੍ਰੀ ਅਖੰਡ ਪਾਠ ਸਾਹਿਬ ਆਰੰਭ ਕੀਤਾ ਗਿਆ। ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਭਾਈ ਮਲਕੀਤ ਸਿੰਘ ਨੇ ਅਰਦਾਸ ਕੀਤੀ ਅਤੇ ਸੰਗਤ ਨੂੰ ਪਾਵਨ ਹੁਕਮਨਾਮਾ ਸਰਵਣ ਕਰਵਾਇਆ। ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸ੍ਰੀ ਅਖੰਡ ਪਾਠ ਸਾਹਿਬ ਦੀ ਆਰੰਭਤਾ ਮੌਕੇ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਸ਼੍ਰੋਮਣੀ ਕਮੇਟੀ ਦੇ ਮੈਂਬਰ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ. ਮੰਗਵਿੰਦਰ ਸਿੰਘ ਖਾਪੜਖੇੜੀ ਸਮੇਤ ਪ੍ਰਮੁੱਖ ਸ਼ਖ਼ਸੀਅਤਾਂ ਮੌਜੂਦ ਸਨ।

ਇਸ ਦੌਰਾਨ ਗੱਲਬਾਤ ਕਰਦਿਆਂ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਕਿਹਾ ਕਿ ਜੂਨ ੧੯੮੪ ਦਾ ਘੱਲੂਘਾਰਾ ਸਮੇਂ ਦੀ ਕੇਂਦਰੀ ਹਕੂਮਤ ਵੱਲੋਂ ਕੀਤੇ ਗਏ ਕਰੂਰ ਕਾਰੇ ਦੀ ਸਿਖਰ ਸੀ, ਜਿਸ ਨੇ ਸਿੱਖਾਂ ਨੂੰ ਹੀ ਨਹੀਂ ਸਗੋਂ ਪੂਰੀ ਦੁਨੀਆਂ ਦੇ ਲੋਕਾਂ ਨੂੰ ਝੰਜੋੜ ਕੇ ਰੱਖ ਦਿੱਤਾ। ਇਹ ਦਿਨ ਆਉਂਦਿਆਂ ਹੀ ਹਰ ਸਾਲ ਸਿੱਖ ਕੌਮ ਦੀਆਂ ਭਾਵਨਾਵਾਂ ਪੀੜਾਮਈ ਹੋ ਜਾਂਦੀਆਂ ਹਨ। ਉਨ੍ਹਾਂ ਸਮੁੱਚੀਆਂ ਸਿੱਖ ਜਥੇਬੰਦੀਆਂ ਅਤੇ ਸੰਗਤਾਂ ਨੂੰ ਅਪੀਲ ਕੀਤੀ ਕਿ ੬ ਜੂਨ ਘੱਲੂਘਾਰਾ ਦਿਵਸ ਇਕਸੁਰਤਾ ਅਤੇ ਕੌਮੀ ਏਕਤਾ ਨਾਲ ਮਨਾਇਆ ਜਾਵੇ। ਇਸ ਮੌਕੇ ਸ਼੍ਰੋਮਣੀ ਕਮੇਟੀ ਦੇ ਸਕੱਤਰ ਸ. ਪ੍ਰਤਾਪ ਸਿੰਘ, ਵਧੀਕ ਸਕੱਤਰ ਸ. ਬਿਜੈ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਸ੍ਰੀ ਦਰਬਾਰ ਸਾਹਿਬ ਦੇ ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਗੁਰਮੀਤ ਸਿੰਘ ਬੁੱਟਰ, ਮੈਨੇਜਰ ਸ. ਹਰਪ੍ਰੀਤ ਸਿੰਘ, ਸ. ਸਤਨਾਮ ਸਿੰਘ ਮਾਂਗਾਸਰਾਏ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਵਧੀਕ ਮੈਨੇਜਰ ਸ. ਇਕਬਾਲ ਸਿੰਘ, ਸ. ਸਤਨਾਮ ਸਿੰਘ ਰਿਆੜ, ਸ. ਜਸਪਾਲ ਸਿੰਘ ਢੱਡੇ ਆਦਿ ਹਾਜ਼ਰ ਸਨ। ੪ ਜੂਨ

# ਗੁਰਦੁਆਰਾ ਸਾਹਿਬਾਨ 'ਚ ਸੀਮਤ ਕੀਤੀ ਜਾਵੇਗੀ ਸਿਰੋਪਾਓ ਦੀ ਵਰਤੋਂ- ਐਡਵੋਕੇਟ ਧਾਮੀ

## ਸ਼੍ਰੋਮਣੀ ਕਮੇਟੀ ਵੱਲੋਂ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਸਾਲਾਨਾ ਵਜੀਫੇ ਰਹਿਣਗੇ ਜਾਰੀ, ਸਿਕਲੀਗਰ ਸਿੱਖ ਬੱਚਿਆਂ ਦੀਆਂ ਫੀਸਾਂ ਦਾ ਹੋਵੇਗਾ ਪ੍ਰਬੰਧ

## ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਨੇ ਲਏ ਅਹਿਮ ਫੈਸਲੇ

ਅੰਮ੍ਰਿਤਸਰ- ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੀ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਦੌਰਾਨ ਸ਼੍ਰੋਮਣੀ ਕਮੇਟੀ ਦੇ ਪ੍ਰਬੰਧ ਵਾਲੇ ਵਿਦਿਅਕ ਅਦਾਰਿਆਂ ਵਿਚ ਪੜ੍ਹਦੇ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਸਾਲਾਨਾ ਵਜੀਫਾ ਰਾਸ਼ੀ ਜਾਰੀ ਰੱਖਣ ਦਾ ਫੈਸਲਾ ਕੀਤਾ ਗਿਆ ਹੈ। ਇਸ ਦੇ ਨਾਲ ਹੀ ਅੰਤ੍ਰਿੰਗ ਕਮੇਟੀ ਨੇ ਛੱਤੀਸਗੜ੍ਹ, ਆਂਧਰਾ ਪ੍ਰਦੇਸ਼ ਅਤੇ ਮੱਧ ਪ੍ਰਦੇਸ਼ ਸੂਬਿਆਂ ਵਿਚ ਸਿਕਲੀਗਰ ਸਿੱਖਾਂ ਦੇ ਬੱਚਿਆਂ ਦੀਆਂ ਸਕੂਲ ਫੀਸਾਂ ਦੇਣ ਨੂੰ ਵੀ ਪ੍ਰਵਾਨਗੀ ਦਿੱਤੀ ਹੈ। ਇਥੇ ਸ਼੍ਰੋਮਣੀ ਕਮੇਟੀ ਦੇ ਮੁੱਖ ਦਫ਼ਤਰ ਵਿਖੇ ਹੋਈ ਅੰਤ੍ਰਿੰਗ ਕਮੇਟੀ ਦੀ ਇਕੱਤਰਤਾ ਮਗਰੋਂ ਪੱਤਰਕਾਰਾਂ ਨਾਲ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਦੱਸਿਆ ਕਿ ਸਿੱਖ ਨੌਜੁਆਨੀ ਨੂੰ ਸਿੱਖ ਵਿਰਸੇ ਅਤੇ ਪਛਾਣ ਨਾਲ ਜੋੜੀ ਰੱਖਣ ਦੇ ਮੰਤਵ ਨਾਲ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਹਰ ਸਾਲ ਵਜ਼ੀਫੇ ਦਿੱਤੇ ਜਾਂਦੇ ਹਨ, ਜਿਸ ਦੀ ਲਗਾਤਾਰਤਾ ਬਰਕਰਾਰ ਰਹੇਗੀ। ਉਨ੍ਹਾਂ ਦੱਸਿਆ ਕਿ ਇਸ ਵਿਦਿਅਕ ਸੈਸ਼ਨ ਵਿਚ ਛੇਵੀਂ ਤੋਂ ਦੱਸਵੀਂ ਪੱਧਰ ਤੱਕ ੩੫੦੦ ਰੁਪਏ, ਗਿਆਰ੍ਹਵੀਂ ਤੋਂ ਬਾਰ੍ਹਵੀਂ ਤੱਕ ੫੦੦੦ ਰੁਪਏ, ਗ੍ਰੈਜੂਏਟ ਪੱਧਰ

ਲਈ ੮੦੦੦ ਅਤੇ ਪੋਸਟ ਗ੍ਰੈਜੂਏਟ ਲਈ ੧੦੦੦੦ ਰੁਪਏ ਸਾਲਾਨਾ ਵਜੀਫਾ ਰਾਸ਼ੀ ਅੰਮ੍ਰਿਤਧਾਰੀ ਵਿਦਿਆਰਥੀਆਂ ਨੂੰ ਦਿੱਤੀ ਜਾਵੇਗੀ। ਉਨ੍ਹਾਂ ਕਿਹਾ ਕਿ ਸ਼੍ਰੋਮਣੀ ਕਮੇਟੀ ਸਿਕਲੀਗਰ ਸਿੱਖ ਬੱਚਿਆਂ ਦੀ ਪੜ੍ਹਾਈ ਲਈ ਵੀ ਪਿਛਲੇ ਲੰਮੇ ਸਮੇਂ ਤੋਂ ਸੇਵਾਵਾਂ ਨਿਭਾਅ ਰਹੀ ਹੈ, ਜਿਸ ਤਹਿਤ ਇਸ ਸਾਲ ਵੀ ਪੰਜਾਬ ਤੋਂ ਬਾਹਰਲੇ ਸੂਬਿਆਂ ਵਿਚ ਪੜ੍ਹਦੇ ਸਿਕਲੀਗਰ ਸਿੱਖ ਬੱਚਿਆਂ ਦੀਆਂ ਫੀਸਾਂ ਅਦਾ ਕੀਤੀਆਂ ਜਾਣਗੀਆਂ। ਇਸ ਤਹਿਤ ਛੱਤੀਸਗੜ੍ਹ, ਆਂਧਰਾ ਪ੍ਰਦੇਸ਼ ਤੇ ਮੱਧ ਪ੍ਰਦੇਸ਼ ਦੇ ਵੱਖ-ਵੱਖ ਥਾਵਾਂ 'ਤੇ ਪੜ੍ਹਦੇ ੧੫੦ ਤੋਂ ਵਧੇਰੇ ਬੱਚਿਆਂ ਨੂੰ ਫੀਸਾਂ ਦੀ ਸਹੂਲਤ ਦਿੱਤੀ ਜਾਵੇਗੀ।

ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਦੱਸਿਆ ਕਿ ਗੁਰੂ ਘਰਾਂ ਅੰਦਰ ਸਿਰੋਪਾਓ ਦੀ ਵਰਤੋਂ ਸੀਮਤ ਕਰਨ ਲਈ ਵੀ ਅੰਤ੍ਰਿੰਗ ਕਮੇਟੀ ਨੇ ਵਿਚਾਰ ਕੀਤਾ ਹੈ। ਇਸ ਤਹਿਤ ਭਵਿੱਖ ਵਿਚ ਗੁਰਦੁਆਰਾ ਸਾਹਿਬਾਨ ਅੰਦਰ ਦਰਬਾਰ ਵਿਚ ਸਿਰੋਪਾਓ ਲਈ ਨਿਯਮ ਬਣਾਏ ਜਾਣਗੇ, ਜਿਸ ਵਿਚ ਪੰਥਕ ਰਵਾਇਤਾਂ ਲਾਗੂ ਕੀਤੀਆਂ ਜਾਣਗੀਆਂ। ਉਨ੍ਹਾਂ ਦੱਸਿਆ ਕਿ ਗੁਰੂ ਘਰਾਂ ਵਿਚ ਪੁੱਜਦੀਆਂ ਅਹਿਮ ਸ਼ਖ਼ਸੀਅਤਾਂ ਨੂੰ ਗੁਰਦੁਆਰਾ ਸਾਹਿਬਾਨ 'ਚ ਗੁਰੂ ਦਰਬਾਰ ਦੀ ਥਾਂ ਪ੍ਰਬੰਧਕੀ ਦਫ਼ਤਰਾਂ ਵਿਚ ਸਨਮਾਨ ਦਿੱਤਾ ਜਾਇਆ ਕਰੇਗਾ। ਬਹੁਤਾਤ ਵਿਚ ਸਿਰੋਪਾਓ ਦੇ ਵਰਤੋਂ ਨੂੰ ਸੰਕੋਚਿਆ ਜਾਵੇਗਾ।

ਉਨ੍ਹਾਂ ਇਹ ਵੀ ਦੱਸਿਆ ਕਿ ਅੰਤ੍ਰਿੰਗ ਕਮੇਟੀ ਵੱਲੋਂ ਸ਼੍ਰੋਮਣੀ ਕਮੇਟੀ ਦੇ ਸਾਬਕਾ ਮੈਂਬਰ ਜਥੇਦਾਰ ਜੋਗਿੰਦਰ ਸਿੰਘ ਪੰਜਰਥ ਦੀ ਤਸਵੀਰ ਕੇਂਦਰੀ ਸਿੱਖ ਅਜਾਇਬ ਘਰ ਵਿਚ ਲਗਾਉਣ ਦਾ ਫੈਸਲਾ ਕੀਤਾ ਗਿਆ ਹੈ ਅਤੇ ਇਸ ਦੇ ਨਾਲ ਬੀਤੇ ਦਿਨੀਂ ਅਕਾਲ ਚਲਾਣਾ ਕਰ ਗਏ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੈਂਬਰ ਜਥੇਦਾਰ ਤੋਤਾ ਸਿੰਘ ਅਤੇ ਪਾਕਿਸਤਾਨ 'ਚ ਗੋਲੀਆਂ ਮਾਰ ਕੇ ਕਤਲ ਕੀਤੇ ਗਏ ਦੋ ਦੁਕਾਨਦਾਰ ਸ. ਰਣਜੀਤ ਸਿੰਘ ਤੇ ਸ. ਕੁਲਜੀਤ ਸਿੰਘ ਸਬੰਧੀ ਸ਼ੋਕ ਮਤੇ ਪਾ ਕੇ ਸ਼ਰਧਾਜਲੀ ਭੇਟ ਕੀਤੀ ਗਈ ਹੈ।

ਇਸ ਦੌਰਾਨ ਐਡਵੋਕੇਟ ਧਾਮੀ ਨੇ ਪੰਜਾਬ ਵਿਚ ਵਿਗੜ ਰਹੀ ਅਮਨ ਕਾਨੂੰਨ ਦੀ ਸਥਿਤੀ 'ਤੇ ਚਿੰਤਾ ਪ੍ਰਗਟ ਕਰਦਿਆਂ ਪੰਜਾਬ ਸਰਕਾਰ ਨੂੰ ਸੂਬੇ ਦੇ ਲੋਕਾਂ ਦੀ ਸੁਰੱਖਿਆ ਯਕੀਨੀ ਬਣਾਉਣ ਵੱਲ ਧਿਆਨ ਦੇਣ ਲਈ ਕਿਹਾ। ਇਕ ਸਵਾਲ ਦੇ ਜਵਾਬ ਵਿਚ ਉਨ੍ਹਾਂ ਕਿਹਾ ਕਿ ਸਿੱਖਾਂ ਦੇ ਸਰਵਉੱਚ ਅਸਥਾਨ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਸਮੇਤ ਹੋਰ ਸਿੰਘ ਸਾਹਿਬਾਨ ਦੀ ਸੁਰੱਖਿਆ ਲਈ ਸ਼੍ਰੋਮਣੀ ਕਮੇਟੀ ਸਮਰੱਥ ਹੈ ਅਤੇ ਸਰਕਾਰ ਵੱਲੋਂ ਸੁਰੱਖਿਆ ਕਰਮੀ ਹਟਾਉਣ ਤੋਂ ਬਾਅਦ ਇਸ ਦਾ ਪ੍ਰਬੰਧ ਕਰ ਦਿੱਤਾ ਗਿਆ ਹੈ। ਉਨ੍ਹਾਂ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੂੰ ਕੇਂਦਰ ਵੱਲੋਂ ਜੈੱਡ ਸੁਰੱਖਿਆ ਬਾਰੇ ਆਖਿਆ ਕਿ ਸਿੰਘ ਸਾਹਿਬ ਨੇ ਇਸ ਦਾ ਜਵਾਬ ਬੀਤੇ ਕੱਲ੍ਹ ਦੇ ਦਿੱਤਾ ਸੀ, ਜੋ ਪੰਥਕ ਰਵਾਇਤਾਂ ਅਨੁਸਾਰ ਬਿਲਕੁਲ ਦਰੁੱਸਤ ਹੈ। ਉਨ੍ਹਾਂ ਕਿਹਾ ਕਿ ਜਥੇਦਾਰ ਸਾਹਿਬ ਨਾਲ ਤਿਆਰ-ਬਰ-ਤਿਆਰ ਸਿੰਘਾਂ ਦਾ ਜਥਾ ਹੀ ਪੰਥਕ ਰਵਾਇਤਾਂ ਦੇ ਅਨੁਕੂਲ ਹੈ। ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਘੱਲੂਘਾਰਾ ਹਫਤੇ ਦੇ ਮੱਦੇਨਜ਼ਰ ਸਰਕਾਰ ਵੱਲੋਂ ਸ੍ਰੀ ਅੰਮ੍ਰਿਤਸਰ ਸ਼ਹਿਰ ਨੂੰ ਪੁਲਿਸ ਛਾਉਣੀ ਵਿਚ ਤਬਦੀਲ ਕਰਨ ਦੀ ਸਖ਼ਤ ਨਿੰਦਾ ਕੀਤੀ ਅਤੇ ਕਿਹਾ ਕਿ ਅਜਿਹਾ ਕਰਕੇ ਸਰਕਾਰ ਮਾਹੌਲ ਵਿਚ ਡਰ ਅਤੇ ਦਹਿਸ਼ਤ ਪੈਦਾ ਕਰ ਰਹੀ ਹੈ, ਜਦਕਿ ਇਹ ਦਿਹਾੜਾ ਸਿੱਖ ਕੌਮ ਲਈ ਬੇਹੱਦ ਸੰਜੀਦਾ ਅਤੇ ਪੀੜਾਮਈ ਹੁੰਦਾ ਹੈ। ਹਰ ਸਾਲ ਘੱਲੂਘਾਰਾ ਦਿਵਸ ਮੌਕੇ ਕੌਮ ਸ਼ਹੀਦਾਂ ਨੂੰ ਯਾਦ ਕਰਨ ਲਈ ਪੁੱਜਦੀ ਹੈ, ਲਿਹਾਜ਼ਾ ਸਰਕਾਰ ਨੂੰ ਇਸ ਮੌਕੇ ਨੂੰ ਭਿਆਨਕ ਬਣਾ ਕੇ ਨਹੀਂ ਪੇਸ਼ ਕਰਨਾ ਚਾਹੀਦਾ।

ਅੰਤ੍ਰਿੰਗ ਕਮੇਟੀ ਦੀ ਇਕੱਤਰਤਾ 'ਚ ਸ਼੍ਰੋਮਣੀ ਕਮੇਟੀ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ

ਤੋਂ ਇਲਾਵਾ ਸ਼੍ਰੋਮਣੀ ਕਮੇਟੀ ਦੇ ਸੀਨੀਅਰ ਮੀਤ ਪ੍ਰਧਾਨ ਸ. ਰਘੂਜੀਤ ਸਿੰਘ ਵਿਰਕ, ਜੂਨੀਅਰ ਮੀਤ ਪ੍ਰਧਾਨ ਪ੍ਰਿੰਸੀਪਲ ਸੁਰਿੰਦਰ ਸਿੰਘ, ਜਨਰਲ ਸਕੱਤਰ ਸ. ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਕਮੇਟੀ ਮੈਂਬਰ ਸ. ਸਰਵਣ ਸਿੰਘ ਕੁਲਾਰ, ਸ. ਸੁਰਜੀਤ ਸਿੰਘ ਗੜ੍ਹੀ, ਸ. ਜਰਨੈਲ ਸਿੰਘ ਡੋਗਰਾਂਵਾਲਾ, ਸ. ਬਲਵਿੰਦਰ ਸਿੰਘ ਵੇਈਂਪੂਈਂ, ਸ. ਹਰਜਾਪ ਸਿੰਘ ਸੁਲਤਾਨਵਿੰਡ, ਸ. ਗੁਰਿੰਦਰਪਾਲ ਸਿੰਘ ਗੋਰਾ, ਸ. ਅਮਰਜੀਤ ਸਿੰਘ ਬੰਡਾਲਾ, ਬੀਬੀ ਗੁਰਪ੍ਰੀਤ ਕੌਰ, ਬਾਬਾ ਗੁਰਪ੍ਰੀਤ ਸਿੰਘ, ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਸ. ਕੁਲਵਿੰਦਰ ਸਿੰਘ ਰਮਦਾਸ, ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਨਿਰਵੈਲ ਸਿੰਘ, ਸੁਪ੍ਰਿੰਟੈਂਡੈਂਟ ਸ. ਮਲਕੀਤ ਸਿੰਘ ਬਹਿੜਵਾਲ, ਇੰਚਾਰਜ ਸ. ਸ਼ਾਹਬਾਜ਼ ਸਿੰਘ, ਸ. ਗੁਰਚਰਨ ਸਿੰਘ ਕੁਹਾਲਾ, ਸ. ਗੁਰਨਾਮ ਸਿੰਘ, ਸ. ਲਖਬੀਰ ਸਿੰਘ, ਸ. ਤਰਸੇਮ ਸਿੰਘ ਆਦਿ ਮੌਜੂਦ ਸਨ। ੪ ਜੂਨ

# ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਜੂਨ 1984 ਦੇ ਸ਼ਹੀਦਾਂ ਦੀ ਯਾਦ ਵਿਚ ਹੋਇਆ ਸ਼ਹੀਦੀ ਸਮਾਗਮ

## ਸਮਾਜਿਕ, ਆਰਥਿਕ ਅਤੇ ਰਾਜਨੀਤਿਕ ਮਜ਼ਬੂਤੀ ਲਈ ਸਿੱਖਾਂ ਅੰਦਰ ਧਾਰਮਿਕ ਜਜ਼ਬਾ ਦ੍ਰਿੜ੍ਹ ਕਰਨਾ ਬੇਹੱਦ ਲਾਜ਼ਮੀ- ਜਥੇਦਾਰ ਗਿਆਨੀ ਹਰਪ੍ਰੀਤ ਸਿੰਘ

### ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਦਾ ਕੀਤਾ ਗਿਆ ਸਨਮਾਨ

ਅੰਮ੍ਰਿਤਸਰ- ਜੂਨ ੧੯੮੪ ਵਿਚ ਭਾਰਤ ਦੀ ਕਾਂਗਰਸ ਸਰਕਾਰ ਵੱਲੋਂ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਕੀਤੇ ਗਏ ਫ਼ੌਜੀ ਹਮਲੇ ਦੌਰਾਨ ਸ਼ਹੀਦ ਹੋਏ ਸੰਤ ਜਰਨੈਲ ਸਿੰਘ ਖ਼ਾਲਸਾ ਭਿੰਡਰਾਂਵਾਲੇ, ਭਾਈ ਅਮਰੀਕ ਸਿੰਘ, ਬਾਬਾ ਠਾਰਾ ਸਿੰਘ ਤੇ ਜਨਰਲ ਸ਼ੁਬੇਗ ਸਿੰਘ ਸਮੇਤ ਹੋਰ ਸ਼ਹੀਦਾਂ ਦੀ ਯਾਦ 'ਚ ਸ੍ਰੀ ਅਕਾਲ ਤਖ਼ਤ ਸਾਹਿਬ ਵਿਖੇ ਸਾਲਾਨਾ ਸ਼ਹੀਦੀ ਸਮਾਗਮ ਕਰਵਾਇਆ ਗਿਆ। ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਵੱਲੋਂ ਕਰਵਾਏ ਗਏ ਇਸ ਸਮਾਗਮ ਮੌਕੇ ਸ੍ਰੀ ਅਖੰਡ ਪਾਠ ਸਾਹਿਬ ਦੇ ਭੋਗ ਉਪਰੰਤ ਅਰਦਾਸ ਭਾਈ ਪ੍ਰੇਮ ਸਿੰਘ ਨੇ ਕੀਤੀ ਅਤੇ ਹੁਕਮਨਾਮਾ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਹੈੱਡ ਗ੍ਰੰਥੀ ਗਿਆਨੀ ਮਲਕੀਤ ਸਿੰਘ ਨੇ ਸਰਵਣ ਕਰਵਾਇਆ। ਸਮਾਗਮ 'ਚ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਦੇ ਮੁੱਖ ਗ੍ਰੰਥੀ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਸ਼੍ਰੋਮਣੀ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ, ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ, ਦਲ ਬਾਬਾ ਬਿਧੀ ਚੰਦ ਸੰਪ੍ਰਦਾ ਦੇ ਮੁਖੀ ਬਾਬਾ ਅਵਤਾਰ ਸਿੰਘ ਸੁਰਸਿੰਘ ਸਮੇਤ ਕਈ ਪ੍ਰਮੁੱਖ ਸ਼ਖ਼ਸੀਅਤਾਂ ਨੇ ਹਾਜ਼ਰੀ ਭਰੀ।

ਇਸ ਮੌਕੇ ਸ੍ਰੀ ਅਕਾਲ ਤਖ਼ਤ ਸਾਹਿਬ ਦੇ ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਸਿੱਖ ਕੌਮ ਨੂੰ ਸੰਬੋਧਨ ਹੁੰਦਿਆਂ ਕਿਹਾ ਕਿ ਜੂਨ ੧੯੮੪ ਦਾ ਘੱਲੂਘਾਰਾ ਸਿੱਖ ਕੌਮ 'ਤੇ ਹੋਏ ਜ਼ੁਲਮਾਂ ਦੀ ਦਰਦ ਭਰੀ ਗਾਥਾ ਹੈ, ਜੋ ਭਾਰਤੀ ਸਟੇਟ ਦੇ ਸਿੱਖ ਵਿਰੋਧੀ ਮਨਸੂਬਿਆਂ ਦੀ ਦੇਣ ਸੀ। ਉਨ੍ਹਾਂ ਕਿਹਾ ਕਿ ੧੯੪੭ 'ਚ ਹੋਈ ਦੇਸ਼ ਵੰਡ ਦੇ ਸਮੇਂ ਤੋਂ ਹੀ ਸਿੱਖਾਂ ਨੂੰ ਨੱਪਣ ਤੇ ਕੁੱਟਣ ਦੀ ਨੀਤੀ ਸ਼ੁਰੂ ਹੋ ਗਈ ਸੀ, ਜਿਸ ਦਾ ਮੁੱਖ ਸੂਤਰਧਾਰ ਪੰਡਤ ਜਵਾਹਰ ਲਾਲ ਨਹਿਰੂ ਸੀ ਅਤੇ ਇਸੇ ਦਾ ਹੀ ਸਿੱਟਾ ਸੀ ਕਿ ੧੯੮੪ ਵਿਚ ਭਾਰਤ ਦੀ ਕਾਂਗਰਸ ਸਰਕਾਰ ਨੇ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ, ਸ੍ਰੀ ਅਕਾਲ ਤਖ਼ਤ ਸਾਹਿਬ ਸਮੇਤ ਹੋਰ ਸਿੱਖ ਗੁਰਧਾਮਾਂ 'ਤੇ ਫ਼ੌਜੀ ਹਮਲੇ ਕਰਕੇ ਸਿੱਖ ਕੌਮ ਨੂੰ ਖ਼ਤਮ ਕਰਨ ਦਾ ਯਤਨ ਕੀਤਾ। ਪਰੰਤੂ ਸਿੱਖ ਯੋਧਿਆਂ ਨੇ ਇਤਿਹਾਸ ਤੋਂ ਸੇਧ ਲੈਂਦਿਆਂ ਦੁਸ਼ਮਣ ਫ਼ੌਜ ਦਾ ਡਟ ਕੇ ਮੁਕਾਬਲਾ

ਕੀਤਾ ਅਤੇ ਸ਼ਹਾਦਤਾਂ ਪ੍ਰਾਪਤ ਕੀਤੀਆਂ। ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਕਿਹਾ ਕਿ ਸਿੱਖਾਂ ਨੂੰ ਰਾਜ ਦਾ ਸੰਕਲਪ ਗੁਰੂ ਸਾਹਿਬਾਨ ਦੇ ਸਮੇਂ ਤੋਂ ਹੀ ਮਿਲਿਆ ਹੈ, ਜਿਸ ਨੂੰ ਸਿੱਖ ਅੱਜ ਵੀ ਰੋਜ਼ਾਨਾ ਅਰਦਾਸ ਸਮੇਂ 'ਰਾਜ ਕਰੇਗਾ ਖਾਲਸਾ' ਦੇ ਰੂਪ ਵਿਚ ਚੇਤੇ ਕਰਦੇ ਹਨ। ਉਨ੍ਹਾਂ ਕਿਹਾ ਕਿ ਅੱਜ ਕੌਮ ਨੂੰ ਧਾਰਮਿਕ, ਸਮਾਜਕ, ਆਰਥਿਕ ਅਤੇ ਰਾਜਨੀਤਕ ਤੌਰ 'ਤੇ ਮਜ਼ਬੂਤ ਹੋਣ ਦੀ ਜ਼ਰੂਰਤ ਹੈ ਅਤੇ ਇਸ ਸੇਧ ਵਿਚ ਸਿੱਖ ਨੌਜੁਆਨੀ ਨੂੰ ਉੱਚ ਦਰਜੇ ਦੀ ਸਿੱਖਿਆ ਪ੍ਰਾਪਤ ਕਰਕੇ ਦੇਸ਼ ਦੁਨੀਆਂ ਵਿਚ ਅੱਗੇ ਵਧਣਾ ਹੋਵੇਗਾ। ਇਸ ਦੇ ਨਾਲ ਹੀ ਸਿੱਖ ਕੌਮ ਨੂੰ ਵਿਰਸੇ 'ਚ ਮਿਲੀ ਸਿੱਖ ਸ਼ਸਤਰ ਕਲਾ ਵਿਚ ਵੀ ਨਿਪੁੰਨ ਹੋਣਾ ਬੇਹੱਦ ਲਾਜ਼ਮੀ ਹੈ। ਇਸ ਲਈ ਸਿੱਖ ਕੌਮ ਸਿੱਖ ਮਾਰਸ਼ਲ ਆਰਟ ਗਤਕਾ ਅਤੇ ਹੋਰ ਵਿਰਾਸਤੀ ਸ਼ਸਤਰਾਂ ਦੀ ਸਿਖਲਾਈ ਦਾ ਪ੍ਰਬੰਧ ਕਰੇ ਅਤੇ ਲੋੜ ਮੁਤਾਬਿਕ ਆਧੁਨਿਕ ਹਥਿਆਰਾਂ ਦੀ ਸਿਖਲਾਈ ਲਈ ਵੀ ਸ਼ੂਟਿੰਗ ਰੇਂਜਾਂ ਸਥਾਪਤ ਕਰੇ।

ਜਥੇਦਾਰ ਗਿਆਨੀ ਹਰਪ੍ਰੀਤ ਸਿੰਘ ਨੇ ਆਖਿਆ ਕਿ ਅੱਜ ਅਨੇਕਾਂ ਚੁਣੌਤੀਆਂ ਸਿੱਖ ਕੌਮ ਨੂੰ ਕਮਜ਼ੋਰ ਕਰ ਰਹੀਆਂ ਹਨ। ਨਸ਼ਿਆਂ ਅਤੇ ਅਨਮਤ ਦੇ ਪ੍ਰਚਾਰ ਨੇ ਸਿੱਖੀ ਨੂੰ ਢਾਹ ਲਾਈ ਹੈ। ਸਰਹੱਦੀ ਇਲਾਕਿਆਂ ਵਿਚ ਲਾਲਚ ਦੇ ਕੇ ਕੀਤਾ ਜਾ ਰਿਹਾ ਇਸਾਈਅਤ ਦਾ ਪ੍ਰਚਾਰ ਚਿੰਤਾਜਨਕ ਹੈ, ਜਿਸ ਪ੍ਰਤੀ ਸਿੱਖ ਸੰਸਥਾਵਾਂ ਅਤੇ ਜਥੇਬੰਦੀਆਂ ਪੁਰਾਤਨ ਸਿੰਘਾਂ ਵਾਂਗ ਧਰਮ ਪ੍ਰਚਾਰ ਲਈ ਅੱਗੇ ਆਉਣ। ਖ਼ਾਸਕਰ ਸਿੱਖ ਨੌਜੁਆਨੀ ਅੰਦਰ ਧਾਰਮਿਕ ਜਜ਼ਬਾ ਕੁਟ-ਕੁਟ ਕੇ ਭਰਿਆ ਜਾਵੇ, ਤਾਂ ਜੋ ਕੌਮ ਸਮਾਜਿਕ, ਆਰਥਿਕ ਅਤੇ ਰਾਜਨੀਤੀ ਤੌਰ 'ਤੇ ਮਜ਼ਬੂਤ ਹੋ ਸਕੇ। ਇਸੇ ਦੌਰਾਨ ਜਥੇਦਾਰ ਸ੍ਰੀ ਅਕਾਲ ਤਖ਼ਤ ਸਾਹਿਬ ਨੇ ਸਰਕਾਰ ਵੱਲੋਂ ਘੱਲੂਘਾਰਾ ਹਫ਼ਤੇ ਦੌਰਾਨ ਅੰਮ੍ਰਿਤਸਰ ਸ਼ਹਿਰ ਵਿਚ ਸਰਕਾਰ ਵੱਲੋਂ ਫੋਰਸਾਂ ਦੀ ਭਾਰੀ ਤਾਇਨਾਤੀ 'ਤੇ ਵੀ ਸਵਾਲ ਉਠਾਇਆ। ਉਨ੍ਹਾਂ ਆਖਿਆ ਕਿ ਸਰਕਾਰ ਨੂੰ ਸਮਝਣਾ ਚਾਹੀਦਾ ਹੈ ਕਿ ਸਿੱਖ ਕੌਮ ਕਿਸੇ ਨੂੰ ਡਰਾਉਣ ਵਾਲੀ ਕੌਮ ਨਹੀਂ ਹੈ, ਸਗੋਂ ਇਹ ਤਾਂ ਮਜ਼ਲੂਮਾਂ ਦੀ ਰੱਖਿਆ ਕਰਦੀ ਆਈ ਹੈ। ਗਿਆਨੀ ਹਰਪ੍ਰੀਤ ਸਿੰਘ ਨੇ ਕਿਹਾ ਕਿ ਸ੍ਰੀ ਅਕਾਲ ਤਖ਼ਤ ਸਾਹਿਬ ਸਮੇਤ ਹੋਰਨਾਂ ਗੁਰਧਾਮਾਂ 'ਤੇ ਹਮਲਾ ਅੱਜ ਵੀ ਕੌਮ ਨੂੰ ਪੀੜਾ ਦਿੰਦਾ ਹੈ ਅਤੇ ਇਹ ਇਤਿਹਾਸਕ ਸੱਚ ਹੈ ਕਿ ਜਿਸ ਨੇ ਵੀ ਗੁਰਧਾਮਾਂ 'ਤੇ ਹਮਲਾ ਕੀਤਾ, ਉਸ ਦੀ ਬਰਬਾਦੀ ਹੀ ਹੋਈ। ਉਨ੍ਹਾਂ ਘੱਲੂਘਾਰਾ ਦਿਹਾੜੇ ਦੇ ਸ਼ਹੀਦੀ ਸਮਾਗਮ ਦੌਰਾਨ ਪੁੱਜਣ ਵਾਲੀਆਂ ਪ੍ਰਮੁੱਖ ਪੰਥਕ ਸ਼ਖ਼ਸੀਅਤਾਂ ਅਤੇ ਸੰਗਤ ਦਾ ਧੰਨਵਾਦ ਵੀ ਕੀਤਾ।

ਸ਼ਹੀਦੀ ਸਮਾਗਮ ਦੌਰਾਨ ਤਖ਼ਤ ਸ੍ਰੀ ਕੇਸਗੜ੍ਹ ਸਾਹਿਬ ਦੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਵੀ ਸੰਗਤ ਨਾਲ ਵਿਚਾਰ ਸਾਂਝੇ ਕੀਤੇ ਅਤੇ ਜੂਨ ੧੯੮੪ ਦੇ ਘੱਲੂਘਾਰੇ ਨੂੰ ਤਤਕਾਲੀ ਕਾਂਗਰਸ ਸਰਕਾਰ ਦੀ ਮਨੁੱਖਤਾ ਮਾਰੂ ਕਾਰਵਾਈ ਕਿਹਾ। ਉਨ੍ਹਾਂ ਕਿਹਾ ਕਿ ਸਿੱਖ ਕੌਮ ਇਸ ਦੁਖਾਂਤ ਨੂੰ ਕਦੇ ਵੀ ਨਹੀਂ ਭੁੱਲ ਸਕਦੀ, ਸਗੋਂ ਹਰ ਸਾਲ ਇਸ ਦੇ ਜ਼ਖ਼ਮ ਹੋਰ ਤਾਜ਼ਾ ਹੁੰਦੇ ਹਨ।

ਇਸ ਮੌਕੇ ਸੰਤ ਬਾਬਾ ਜਰਨੈਲ ਸਿੰਘ ਖ਼ਾਲਸਾ ਭਿੰਡਰਾਂਵਾਲਿਆਂ ਦੇ ਸਪੁੱਤਰ ਭਾਈ ਈਸ਼ਰ ਸਿੰਘ, ਸ਼ਹੀਦ ਭਾਈ ਅਮਰੀਕ ਸਿੰਘ ਦੀ ਧਰਮ ਪਤਨੀ ਬੀਬੀ ਹਰਮੀਤ ਕੌਰ, ਸਪੁੱਤਰੀ ਬੀਬੀ ਸਤਵੰਤ ਕੌਰ, ਭਰਾ ਭਾਈ ਮਨਜੀਤ ਸਿੰਘ ਭੂਰਾਕੋਹਨਾ, ਸ਼ਹੀਦ ਜਨਰਲ ਸੁਬੇਗ ਸਿੰਘ ਦੇ ਭਰਾ ਸ. ਬੇਅੰਤ ਸਿੰਘ, ਸ਼ਹੀਦ ਭਾਈ ਨਛੱਤਰ ਸਿੰਘ ਭਲਵਾਨ ਦੇ ਸਪੁੱਤਰ ਭਾਈ ਭੁਪਿੰਦਰ ਸਿੰਘ ਭਲਵਾਨ ਸਮੇਤ ਹੋਰ ਸ਼ਹੀਦਾਂ ਦੇ ਪਰਿਵਾਰਕ ਮੈਂਬਰਾਂ ਨੂੰ ਸਿੰਘ ਸਾਹਿਬ ਗਿਆਨੀ ਜਗਤਾਰ ਸਿੰਘ, ਜਥੇਦਾਰ ਗਿਆਨੀ ਹਰਪ੍ਰੀਤ ਸਿੰਘ, ਐਡਵੋਕੇਟ ਹਰਜਿੰਦਰ ਸਿੰਘ ਧਾਮੀ ਅਤੇ ਜਥੇਦਾਰ ਗਿਆਨੀ ਰਘਬੀਰ ਸਿੰਘ ਨੇ ਗੁਰੂ ਬਖ਼ਸ਼ਿਸ਼ ਸਿਰੋਪਾਓ ਦੇ ਕੇ ਸਨਮਾਨਿਤ ਕੀਤਾ। ਇਸ ਮੌਕੇ ਪੁੱਜੀਆਂ ਸਿੱਖ ਸੰਘਰਸ਼ ਨਾਲ ਸਬੰਧਤ ਹੋਰ ਸ਼ਖ਼ਸੀਅਤਾਂ ਨੂੰ ਵੀ ਸਿਰੋਪਾਓ ਦੇ ਕੇ ਨਿਵਾਜਿਆ ਗਿਆ।

ਸਮਾਗਮ ਦੌਰਾਨ ਸ਼੍ਰੋਮਣੀ ਕਮੇਟੀ ਦੇ ਜਨਰਲ ਸਕੱਤਰ ਜਥੇਦਾਰ ਕਰਨੈਲ ਸਿੰਘ ਪੰਜੋਲੀ, ਅੰਤ੍ਰਿੰਗ ਮੈਂਬਰ ਸ. ਹਰਜਾਪ ਸਿੰਘ ਸੁਲਤਾਨਵਿੰਡ, ਮੈਂਬਰ ਭਾਈ ਰਜਿੰਦਰ ਸਿੰਘ ਮਹਿਤਾ, ਭਾਈ ਅਮਰਜੀਤ ਸਿੰਘ ਚਾਵਲਾ, ਭਾਈ ਮਨਜੀਤ ਸਿੰਘ ਭੂਰਾਕੋਹਨਾ, ਭਾਈ ਗੁਰਚਰਨ ਸਿੰਘ ਗਰੇਵਾਲ, ਭਾਈ ਰਾਮ ਸਿੰਘ, ਸ. ਸੁਰਜੀਤ ਸਿੰਘ ਭਿੱਟੇਵੱਡ, ਸ. ਭਗਵੰਤ ਸਿੰਘ ਸਿਆਲਕਾ, ਸ. ਗੁਰਬਚਨ ਸਿੰਘ ਕਰਮੂੰਵਾਲਾ, ਸ. ਭੁਪਿੰਦਰ ਸਿੰਘ ਭਲਵਾਨ, ਸ. ਮੰਗਵਿੰਦਰ ਸਿੰਘ ਖਾਪੜਖੇੜੀ, ਸ. ਅਮਰਜੀਤ ਸਿੰਘ ਭਲਾਈਪੁਰ, ਸ. ਜਗਸੀਰ ਸਿੰਘ ਮਾਂਗੇਆਣਾ, ਭਾਈ ਅਜਾਇਬ ਸਿੰਘ ਅਭਿਆਸੀ, ਸ. ਸੁਖਵਰਸ਼ ਸਿੰਘ ਪੰਨੂ, ਸ. ਅਵਤਾਰ ਸਿੰਘ ਵਣਵਾਲਾ, ਸ਼ਹੀਦ ਭਾਈ ਸਤਵੰਤ ਸਿੰਘ ਦੇ ਭਰਾ ਭਾਈ ਵਰਿਆਮ ਸਿੰਘ, ਸਾਬਕਾ ਮੈਂਬਰ ਸ. ਬਲਦੇਵ ਸਿੰਘ ਐਮਏ., ਸ. ਅਮਰਬੀਰ ਸਿੰਘ ਢੋਟ, ਸਕੱਤਰ ਸ. ਪਰਮਜੀਤ ਸਿੰਘ ਸਰੋਆ, ਸ. ਪ੍ਰਤਾਪ ਸਿੰਘ, ਸ. ਸੁਖਮਿੰਦਰ ਸਿੰਘ, ਮੀਤ ਸਕੱਤਰ ਮੀਡੀਆ ਸ. ਕੁਲਵਿੰਦਰ ਸਿੰਘ ਰਮਦਾਸ, ਮੈਨੇਜਰ ਸ. ਸੁਲੱਖਣ ਸਿੰਘ ਭੰਗਾਲੀ, ਮੀਤ ਸਕੱਤਰ ਸ. ਬਲਵਿੰਦਰ ਸਿੰਘ ਕਾਹਲਵਾਂ, ਸ. ਹਰਜੀਤ ਸਿੰਘ ਲਾਲੂਘੁੰਮਣ, ਸ. ਗੁਰਿੰਦਰ ਸਿੰਘ ਮਥਰੇਵਾਲ, ਸ. ਗੁਰਮੀਤ ਸਿੰਘ ਬੁੱਟਰ, ਸ. ਤੇਜਿੰਦਰ ਸਿੰਘ ਪੱਡਾ, ਸ. ਹਰਜਿੰਦਰ ਸਿੰਘ ਕੈਰੋਂਵਾਲ, ਸ. ਸਿਮਰਜੀਤ ਸਿੰਘ ਕੰਗ, ਸ. ਨਿਰਵੈਲ ਸਿੰਘ, ਆਨਰੇਰੀ ਸਕੱਤਰ ਸ. ਗੁਰਮੀਤ ਸਿੰਘ, ਸ. ਸੁਖਦੇਵ ਸਿੰਘ ਭੂਰਾਕੋਹਨਾ, ਸ. ਰਘਬੀਰ ਸਿੰਘ ਰਾਜਾਸਾਂਸੀ, ਸ. ਸਿਮਰਨਜੀਤ ਸਿੰਘ ਮਾਨ, ਸ. ਜਸਕਰਨ ਸਿੰਘ ਕਾਹਨਸਿੰਘ ਵਾਲਾ, ਸ. ਨਰਾਇਣ ਸਿੰਘ ਚੌੜਾ, ਸ. ਕੰਵਰਪਾਲ ਸਿੰਘ, ਭਾਈ ਜਸਬੀਰ ਸਿੰਘ ਘੁੰਮਣ, ਭਾਈ ਮੋਹਕਮ ਸਿੰਘ, ਪ੍ਰੋ. ਬਲਜਿੰਦਰ ਸਿੰਘ, ਸ. ਸਰਬਜੀਤ ਸਿੰਘ ਸੋਹਲ, ਸ. ਹਰਸਿਮਰਨ ਸਿੰਘ, ਭਾਈ ਬਲਵੰਤ ਸਿੰਘ ਗੋਪਾਲਾ ਆਦਿ ਮੌਜੂਦ ਸਨ।

**ਜੂਨ ੧੯੮੪ ਦਾ ਘੱਲੂਘਾਰਾ ਵਿਸ਼ਵ ਧਰਮ ਇਤਿਹਾਸ ਵਿਚ ਕਰੂਰ ਕਾਰੇ ਵਜੋਂ ਰਹੇਗਾ ਯਾਦ- ਐਡਵੋਕੇਟ ਧਾਮੀ**

ਸ਼੍ਰੋਮਣੀ ਗੁਰਦੁਆਰਾ ਪ੍ਰਬੰਧਕ ਕਮੇਟੀ ਦੇ ਪ੍ਰਧਾਨ ਐਡਵੋਕੇਟ ਹਰਜਿੰਦਰ ਸਿੰਘ ਧਾਮੀ ਨੇ ਜੂਨ ੧੯੮੪ 'ਚ ਭਾਰਤ ਦੀ ਕਾਂਗਰਸ ਸਰਕਾਰ ਵੱਲੋਂ ਸੱਚਖੰਡ ਸ੍ਰੀ ਹਰਿਮੰਦਰ ਸਾਹਿਬ ਅਤੇ ਸ੍ਰੀ ਅਕਾਲ ਤਖ਼ਤ ਸਾਹਿਬ 'ਤੇ ਕੀਤੇ ਗਏ ਫ਼ੌਜੀ ਹਮਲੇ ਮੌਕੇ ਸ਼ਹੀਦ ਹੋਏ ਸਿੰਘ, ਸਿੰਘਣੀਆਂ ਅਤੇ ਬੱਚਿਆਂ ਨੂੰ ਯਾਦ ਕਰਦਿਆਂ ਕਿਹਾ ਕਿ ਇਸ ਘੱਲੂਘਾਰੇ ਦੌਰਾਨ ਸਿੱਖ ਕੌਮ ਦੇ ਯੋਧਿਆਂ ਨੇ ਪੁਰਾਤਨ ਸਿੱਖ ਰਵਾਇਤਾਂ ਦੀ ਪਹਿਰੇਦਾਰੀ ਕੀਤੀ ਅਤੇ ਸ਼ਹਾਦਤਾਂ ਦੀ ਲੜੀ ਨੂੰ ਅੱਗੇ ਤੋਰਿਆ। ਘੱਲੂਘਾਰੇ ਸਬੰਧੀ ਸ਼ਹੀਦੀ ਸਮਾਗਮ ਮਗਰੋਂ ਗੱਲਬਾਤ ਕਰਦਿਆਂ ਸ਼੍ਰੋਮਣੀ ਕਮੇਟੀ ਪ੍ਰਧਾਨ ਨੇ ਕਿਹਾ ਕਿ ਸਿੱਖ ਕੌਮ ਕਦੇ ਵੀ ਆਪਣੇ ਗੁਰਧਾਮਾਂ ਦੀ ਬੇਅਦਬੀ ਬਰਦਾਸ਼ਤ ਨਹੀਂ ਕਰ ਸਕਦੀ ਅਤੇ ਚੜ੍ਹ ਕੇ ਆਏ ਦੁਸ਼ਮਣ ਨੂੰ ਸਿੱਖ ਕੌਮ ਨੇ ਹਮੇਸ਼ਾ ਹੀ ਮੂੰਹ ਤੋੜਵਾਂ ਜਵਾਬ ਦਿੱਤਾ। ਉਨ੍ਹਾਂ ਆਖਿਆ ਕਿ ਜੂਨ ੧੯੮੪ ਦਾ ਘੱਲੂਘਾਰਾ ਕਿਸੇ ਬਾਹਰੀ ਦੁਸ਼ਮਣ ਨੇ ਨਹੀਂ, ਬਲਕਿ ਆਪਣੇ ਹੀ ਦੇਸ਼ ਦੀ ਜਾਲਮ ਸਰਕਾਰ ਦਾ ਵਹਿਸ਼ੀਆਣਾ ਕਾਰਾ ਸੀ। ਇਹ ਸਿੱਖਾਂ ਨੂੰ ਬੇਗਾਨਗੀ ਦਾ ਅਹਿਸਾਸ ਕਰਵਾਉਣ ਵਾਲੀ ਕਾਰਵਾਈ ਸੀ, ਜਿਸ ਨੂੰ ਪੂਰੇ ਵਿਸ਼ਵ ਦੇ ਧਰਮ ਇਤਿਹਾਸ ਵਿਚ ਕਰੂਰ ਕਾਰੇ ਵਜੋਂ ਯਾਦ ਰੱਖਿਆ ਜਾਵੇਗਾ। ੬ ਜੂਨ

■

ਲੜੀ ਜੋੜਨ ਲਈ ਦੇਖੋ ਮਹੀਨਾ ਮਈ ੨੦੨੨ ਦਾ ਅੰਕ




ੴ ਵਾਹਿਗੁਰੂ ਜੀ ਕੀ ਫਤਹ॥

ਸੰਖੇਪ ਵੇਰਵਾ ਬਜਟ ੧੭. ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਂਵੀ ਅਤੇ ਦਸਵੀਂ ਪਿੰਡ ਕਟਾਣਾ ਸਾਹਿਬ (ਲੁਧਿਆਣਾ)

"ਬਜਟ ਸਾਲ "੨੦੨੨-੨੦੨੩"

| | |
|---|---|
| ਕੁੱਲ ਆਮਦਨ | ੬੯੦੦੦੦੦੦ |
| ਰੁਟੀਨ ਖਰਚੇ | ੪੫੩੭੯੫੨੦ |
| ਫੰਡਜ | ੧੨੭੭੦੪੮੦ |
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੧੦੮੫੦੦੦੦ |
| ਸਹਾਇਤਾ | ੧੬੦੦੦੦੦ |
| ਪੂੰਜੀਗਤ ਖਰਚੇ | ੯੨੫੦੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁੱਲ ਬਜਟ | ੬੯੦੦੦੦੦੦ |

ੴ ਵਾਹਿਗੁਰੂ ਜੀ ਕੀ ਫਤਹ॥

੧੭. ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਂਵੀ ਅਤੇ ਦਸਵੀਂ ਪਿੰਡ ਕਟਾਣਾ ਸਾਹਿਬ (ਲੁਧਿਆਣਾ)

ਬਜਟ ਸਾਲ ੨੦੨੨-੨੦੨੩

| ਨੰ : | ਨਾਮ ਖਾਤਾ | "ਬਜਟ ਸਾਲ "੨੦੨੨-੨੦੨੩" |
|---|---|---|
| **ਭਾਗ** | **ਆਮਦਨ** | |
| ੧ | ਚੜ੍ਹਤ ਗੋਲਕਾਂ | ੨੪੦੦੦੦੦੦ |
| ੨ | ਵੱਟਕ ਕੜਾਹਿ ਪ੍ਰਸ਼ਾਦਿ | ੧੫੦੦੦੦੦੦ |
| ੩ | ਭੇਟਾ ਸ੍ਰੀ ਆਖੰਡ ਪਾਠ ਸਾਹਿਬ ਜੀ | ੧੬੧੦੦੦੦੦ |
| ੪ | ਸਹਾਇਤਾ ਲੰਗਰ | ੮੨੦੦੦੦੦ |
| ੫ | ਚੜ੍ਹਤ ਜਿਨਸ (ਲੰਗਰ) | ੪੨੦੦੦੦੦ |
| ੬ | ਸਹਾਇਤਾ ਇਮਾਰਤ | ੫੦੦੦੦ |
| ੭ | ਕਿਰਾਇਆਂ ਦੁਕਾਨਾਂ, ਮਕਾਨਾਂ ਆਦਿ | ੩੦੦੦੦੦ |
| ੮ | ਕਿਰਾਇਆ ਨਿਵਾਸ | ੧੦੦੦੦੦ |
| ੯ | ਠੇਕਾ ਜਮੀਨਾਂ | ੬੫੦੦੦੦ |
| ੧੦ | ਖੁਦਕਾਸ਼ਤ ਖੇਤੀਬਾੜੀ | ੦ |
| ੧੧ | ਸੂਦ ਬੈਕਾਂ | ੩੦੦੦੦੦ |
| ੧੨ | ਕਮਿਸ਼ਨ ਲਿਟਰੇਚਰ | ੩੦੦੦੦ |
| ੧੩ | ਕੀਰਤਨ ਭੇਟਾ | ੫੦੦੦੦ |
| ੧੪ | ਫੁਟਕਲ | ੨੦੦੦੦ |
| | **ਜੋੜ :-** | **੬੯੦੦੦੦੦੦** |
| **ਭਾਗ** | **ਖਰਚ** | |
| | **ਰੁਟੀਨ ਦੇ ਖਰਚੇ** | |
| ੧ | ਤਨਖਾਹ ਸਟਾਫ | ੧੩੦੦੦੦੦੦ |
| ੨ | ਕੜਾਹ ਪ੍ਰਸ਼ਾਦਿ ਖਰਚ | ੪੭੦੦੦੦੦ |
| ੩ | ਸ੍ਰੀ ਆਖੰਡ ਪਾਠ ਸਾਹਿਬ | ੧੧੫੦੦੦੦੦ |

| | | |
|---|---|---|
| ੪ | ਲੰਗਰ ਖਰਚ | ੯੦੦੦੦੦੦ |
| ੫ | ਮੇਲੇ ਗੁਰਪੁਰਬ | ੫੦੦੦੦੦ |
| ੬ | ਵਿਸ਼ੇਸ਼ ਗੁਰਮਤਿ ਸਮਾਗਮ ਅਤੇ ਚੇਤਨਾ ਮਾਰਚ | ੯੫੦੦੦ |
| ੭ | ਬਿਜਲੀ, ਪਾਣੀ ਤੇ ਰੋਸ਼ਨੀ | ੨੮੦੦੦੦੦ |
| ੮ | ਜਨਰੇਟਰ (ਤੇਲ ਅਤੇ ਮੁਰੰਮਤ) | ੧੦੦੦੦੦੦ |
| ੯ | ਸਫਰ ਖਰਚ | ੪੦੦੦੦ |
| ੧੦ | ਸਫਰ ਖਰਚ ਮੈਂਬਰ ਸਾਹਿਬਾਨ | ੫੦੦੦ |
| ੧੧ | ਸਟੇਸ਼ਨਰੀ ਤੇ ਛਪਾਈ ਆਦਿ | ੧੦੦੦੦੦ |
| ੧੨ | ਟੈਲੀਫੋਨ | ੨੦੦੦੦ |
| ੧੩ | ਡਾਕ ਖਰਚ | ੪੫੨੦ |
| ੧੪ | ਆਡਿਟ ਫੀਸ | ੧੫੦੦੦੦ |
| ੧੫ | ਗੁਰਦੁਆਰਾ ਸਾਹਿਬ | |
| | ੳ ਪ੍ਰਸਾਦਿ ਸਿਰਪਾਉ | ੨੫੦੦੦੦ |
| | ਅ ਜਿਊਟ-ਮੈਟਿੰਗ ਪਾਏਦਾਨ- ਗਲੀਚੇ ਆਦਿ | ੧੦੦੦੦੦ |
| | ੲ ਫੁਟਕਲ | ੨੫੦੦੦੦ |
| ੧੬ | ਬੰਧਾਨ ਨਿਹੰਗ ਸਿੰਘਾਂ | ੫੦੦੦੦੦ |
| ੧੭ | ਮੁੱਕਦਮੇਂ | ੧੦੦੦੦ |
| ੧੮ | ਵਰਦੀਆਂ ਸਟਾਫ | ੧੦੦੦੦੦ |
| ੧੯ | ਖਰਚ ਗੱਡੀਆ | ੪੦੦੦੦੦ |
| ੨੦ | ਮੁਰੰਮਤ ਸਮਾਨ | ੧੫੦੦੦੦ |
| ੨੧ | ਨਿਵਾਸ ਖਰਚ | ੧੦੦੦੦੦ |
| ੨੨ | ਅੰਮ੍ਰਿਤ ਸੰਚਾਰ | ੧੦੦੦੦੦ |
| ੨੩ | ਧਰਮ ਅਰਥ ਲੋਕਲ | ੫੦੦੦ |
| ੨੪ | ਬੀਮਾ ਮੁਲਾਜਮਾਂ | ੫੦੦੦੦੦ |
| ੨੫ | ਖਰਚ ਖੁਦਕਾਸ਼ਤ ਖੇਤੀਬਾੜੀ | ੦ |
| | **ਜੋੜ ਰੋਟੀਨ ਖਰਚ:-** | **੪੫੩੭੯੫੨੦** |
| **੨੬** | **ਫੰਡਜ਼** | |
| | ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੫੩੫੧੨੪੦ |
| | ਅ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੩੫੬੭੪੯੩ |
| | ੲ ਵਿਦਿਆ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੭੮੩੭੪੭ |
| | ਸ ਗੁਰਬਾਣੀ ਅਤੇ ਗੁਰਮਤਿ ਲਿਟ:ਫੰਡ ਸ਼੍ਰੋਮਣੀ ਗੁ:ਪ੍ਰ:ਕਮੇਟੀ | ੧੭੦੦੦੦ |
| | ਹ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੫੦੦੦੦ |
| | ਕ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੮੯੦੦੦ |
| | ਖ ਗਰੈਚੁਅਟੀ ਤੇ ਤਨ:ਰਿਆਇਤੀ ਛੁੱਟੀਆਂ (ਸ਼ੋ:ਕਮੇਟੀ) | ੧੩੦੦੦੦੦ |
| | ਗ ਸਹਾਇਤਾ ਸ੍ਰੋ. ਗੁ. ਪ੍ਰ. ਕਮੇਟੀ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ ਅਤੇ ਕੈਂਸਰ ਪੀੜਤਾਂ | ੮੯੦੦੦ |
| | ਘ ਧਰਮ ਅਰਥ ਸ਼੍ਰੋਮਣੀ ਕਮੇਟੀ | ੧੫੦੦੦੦ |
| | ਙ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੬੦੦੦੦ |
| | ਚ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੬੦੦੦੦ |
| **੨੬** | **ਜੋੜ ਫੰਡਜ:-** | **੧੨੭੭੦੪੮੦** |
| | **ਜੋੜ ਰੋਟੀਨ ਖਰਚ ਅਤੇ ਫੰਡਜ:-** | **੫੮੧੫੦੦੦੦** |
| **੨੭** | **ਸਹਾਇਤਾ** | |
| | ੳ ਸਹਾਇਤਾ ਇਮਾਰਤਾਂ ਵਿਦਿਅਕ ਅਦਾਰੇ ਸ਼੍ਰੋਮਣੀ ਕਮੇਟੀ | ੬੦੦੦੦੦ |
| | ਅ ਸਹਾਇਤਾ ਸ੍ਰੀ ਗੁਰੂ ਰਾਮਦਾਸ ਮੈਡੀਕਲ ਕਾਲਜ ਵੱਲਾ | ੦ |

| | |
|---|---|
| ੲ ਸਹਾਇਤਾ ਸਪੋਰਟਸ ਵਿੰਗ ਸ਼੍ਰੋਮਣੀ ਕਮੇਟੀ | ੦ |
| ਸ ਸਹਾਇਤਾ ਸ੍ਰੀ ਗੁਰੂ ਗ੍ਰੰਥ ਸਾਹਿਬ ਵਿਸ਼ਵ ਸਿੱਖ ਯੂਨੀਵਰਸਿਟੀ | ੧੦੦੦੦੦੦ |
| **ਜੋੜ** | **੧੬੦੦੦੦੦** |
| **੨੮ ਪੂੰਜੀਗਤ ਖਰਚੇ** | |
| ੳ ਸਮਾਨ ਜਨਰਲ | ੩੦੦੦੦੦ |
| ਅ ਸੀ.ਸੀ.ਟੀ.ਵੀ. | ੨੦੦੦੦੦ |
| ੲ ਨਵੇਂ ਬੋਰ ਕੋਠੇ ਆਦਿ | ੧੦੦੦੦੦ |
| ਸ ਰਿਜਵਰ ਫੰਡ | ੩੫੦੦੦੦੦ |
| ਹ ਤਰੱਕੀ ਗੁਰਦੁਆਰਾ ਸਾਹਿਬ ਫੰਡ | ੩੦੦੦੦੦੦ |
| ਕ ਨਵਾਂ ਜਨਰੇਟਰ ੨੫੦ ਕੇ.ਵੀ.ਏ. | ੦ |
| ਖ ਨਵੀਂ ਗੱਡੀ | ੨੧੫੦੦੦੦ |
| **ਜੋੜ** | **੯੨੫੦੦੦੦** |
| **ਕੁੱਲ ਜੋੜ** | **੬੯੦੦੦੦੦੦** |

**ੴ ਵਾਹਿਗੁਰੂ ਜੀ ਕੀ ਫਤਹ॥**

**ਗੁਰਦੁਆਰਾ ਸਾਹਿਬ ਪਾਤਸ਼ਾਹੀ ਛੇਵੀਂ ਅਤੇ ਦਸਵੀਂ ਪਿੰਡ ਕਟਾਣਾ ਸਾਹਿਬ, (ਲੁਧਿਆਣਾ)**

**ਸਪਲੀਮੈਂਟਰੀ ਬਜਟ ਸਾਲ ੨੦੨੦-੨੦੨੧**

| ਸੀ: ਨੰ: | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|---|
| ੧ | ਸ੍ਰੀ ਅਖੰਡ ਪਾਠ ਸਾਹਿਬ | ੧੯੮੯੦੦ | ਭੇਟਾ ਵੱਧਣ ਕਰਕੇ |
| ੨ | ਬਿਜਲੀ ਪਾਣੀ | ੬੯੨੦੨ | ਬਜਟ ਘੱਟ ਹੋਣ ਕਰਕੇ |
| ੩ | ਸਫਰ ਖਰਚ | ੩੮੫ | ਮਾਮੂਲੀ ਵਾਧਾ |
| ੪ | ਸਟੇਸ਼ਨਰੀ | ੧੪੨੧੦ | ਬਜਟ ਘੱਟ ਹੋਣ ਕਰਕੇ |
| ੫ | ਟੈਲੀਫੋਨ | ੬੦੧ | ਮਾਮੂਲੀ ਵਾਧਾ |
| ੬ | ਧਾਰਮਿਕ ਫੰਡ | ੧੧੯੯੫੦ | ਸਾਲ ੨੦੧੯-੨੦ ਦਾ ਬਕਾਇਆ ਦਿੱਤਾ |

**ੴ ਵਾਹਿਗੁਰੂ ਜੀ ਕੀ ਫਤਹ॥**

**ਗੁਰਦੁਆਰਾ ਸ੍ਰੀ ਗੁਰੂ ਤੇਗ ਬਹਾਦਰ ਸਾਹਿਬ ਜੀ, ਧਮਤਾਨ ਸਾਹਿਬ (ਹਰਿਆਣਾ)**

**ਸਪਲੀਮੈਂਟਰੀ ਬਜਟ ਸਾਲ ੨੦੨੧-੨੦੨੨**

| ਸੀ: ਨੰ: | ਨਾਮ ਖਾਤਾ | ਵੱਧ ਪ੍ਰਵਾਨਗੀ ਦੀ ਲੋੜ | ਵੱਧ ਖਰਚ ਹੋਣ ਦਾ ਕਾਰਨ |
|---|---|---|---|
| ੧ | ਬਿਜਲੀ ਪਾਣੀ | ੮੦੦੦੦੦ | ਬਜਟ ਪ੍ਰੋਵੀਜਨ ਘੱਟ ਹੋਣ ਕਰਕੇ |
| ੨ | ਜਨਰੇਟਰ | ੯੫੦੦੦੦ | ਨਵੀਆਂ ਕੇਬਲ ਅਤੁ ਫੁੱਟਕਲ ਕੰਮ ਕਰਵਾਇਆ |
| ੩ | ਆਡਿਟ ਫਸਿ | ੬੩੦੦੦ | ਬਜਟ ਪ੍ਰੋਵੀਜਨ ਘੱਟ ਹੋਣ ਕਰਕੇ |
| ੪ | ਜੂਟ ਮੈਟ | ੧੦੦੦੦ | ਬਜਟ ਪ੍ਰੋਵੀਜਨ ਘੱਟ ਹੋਣ ਕਰਕੇ |
| ੫ | ਬੀਮਾਂ ਮੁਲਾਜਮਾਂ | ੧੨੨੨੦੦ | ਬਜਟ ਪ੍ਰੋਵੀਜਨ ਘੱਟ ਹੋਣ ਕਰਕੇ |
| ੬ | ਸਮਾਨ ਜਨਰਲ | ੪੦੦੦੦੦ | ਸਾਲ ੨੦੧੯-੨੦ ਦਾ ਬਕਾਇਆ |

**ੴ ਵਾਹਿਗੁਰੂ ਜੀ ਕੀ ਫਤਹ॥**

**ਸੰਖੇਪ ਵੇਰਵਾ ਬਜਟ ੧੮. ਗੁਰਦੁਆਰਾ ਸ੍ਰੀ ਮੰਜੀ ਸਾਹਿਬ,**

**ਪਾਤਸ਼ਾਹੀ ਛੇਂਵੀ ਸਰਾਏ ਲਸ਼ਕਰੀ ਕੋਟਾਂ (ਲੁਧਿਆਣਾ)**

**"ਬਜਟ ਸਾਲ "੨੦੨੨-੨੦੨੩"**

| | |
|---|---|
| ਕੁੱਲ ਆਮਦਨ | ੬੮੦੦੦੦੦੦ |
| ਰੁਟੀਨ ਖਰਚੇ | ੫੧੫੨੫੮੪੪ |
| ਫੰਡਜ | ੧੩੪੨੪੧੫੬ |

| | |
|---|---|
| ਰੁਟੀਨ ਖਰਚ ਅਤੇ ਫੰਡਜ ਤੋਂ ਬਾਅਦ ਬੱਚਤ | ੩੦੫੦੦੦੦ |
| ਸਹਾਇਤਾ | ੨੫੦੦੦੦ |
| ਪੂੰਜੀਗਤ ਖਰਚੇ | ੨੮੦੦੦੦੦ |
| ਬੱਚਤ | ੦ |
| ਬੱਚਤ ਵਿਚੋਂ | ੦ |
| ਕੁਲ ਬਜਟ | ੬੮੦੦੦੦੦੦ |

**ੴ ਵਾਹਿਗੁਰੂ ਜੀ ਕੀ ਫਤਹ॥**

## ੧੮. ਗੁਰਦੁਆਰਾ ਸ੍ਰੀ ਮੰਜੀ ਸਾਹਿਬ, ਪਾਤਸ਼ਾਹੀ ਛੇਂਵੀ ਸਰਾਏ ਲਸ਼ਕਰੀ ਕੋਟਾਂ (ਲੁਧਿਆਣਾ)

**ਬਜਟ ਸਾਲ ੨੦੨੨-੨੦੨੩**

| ਨੰ :ਨਾਮ ਖਾਤਾ | | "ਬਜਟ ਸਾਲ "੨੦੨੨-੨੦੨੩" |
|---|---|---|
| **ਭਾਗ ਆਮਦਨ** | | |
| ੧ | ਚੜਤ ਗੋਲਕਾਂ | ੨੬੦੦੦੦੦੦ |
| ੨ | ਵੱਟਕ ਕੜਾਹਿ ਪ੍ਰਸ਼ਾਦਿ | ੭੦੦੦੦੦੦ |
| ੩ | ਭੇਟਾ ਸ੍ਰੀ ਆਖੰਡ ਪਾਠ ਸਾਹਿਬ ਜੀ | ੧੦੯੦੦੦੦੦ |
| ੪ | ਸਹਾਇਤਾ ਲੰਗਰ | ੪੧੦੦੦੦੦ |
| ੫ | ਚੜ੍ਹਤ ਜਿਨਸ (ਲੰਗਰ) | ੨੬੦੦੦੦੦ |
| ੬ | ਸਹਾਇਤਾ ਇਮਾਰਤ | ੫੦੦੦੦ |
| ੭ | ਕਿਰਾਇਆਂ ਦੁਕਾਨਾਂ, ਮਕਾਨਾਂ | ੧੫੦੦੦੦੦ |
| ੮ | ਕਿਰਾਇਆ ਨਿਵਾਸ | ੪੫੦੦੦੦ |
| ੯ | ਆਮਦਨ ਖੇਤੀਬਾੜੀ ਤੇ ਠੇਕਾ ਜਮੀਨਾਂ | |
| | ੳ ਖੇਤੀਬਾੜੀ | ੧੪੦੦੦੦੦੦ |
| | ਅ ਠੇਕਾ ਜਮੀਨਾਂ | |
| ੧੦ | ਪਸ਼ੂ ਧਨ | ੧੦੦੦੦੦੦ |
| ੧੧ | ਸੂਦ ਬੈਕਾਂ | ੨੦੦੦੦੦ |
| ੧੨ | ਕਮੀਸ਼ਨ ਗੁਰਮਿਤ ਲਿਟਰੇਚਰ | ੧੦੦੦੦ |
| ੧੩ | ਕੀਰਤਨ ਭੇਟਾ | ੧੫੦੦੦੦ |
| ੧੪ | ਫੁਟਕਲ | ੪੦੦੦੦ |
| | **ਜੋੜ :-** | **੬੮੦੦੦੦੦੦** |
| **ਭਾਗ ਖਰਚ** | | |
| **ਰੁਟੀਨ ਦੇ ਖਰਚੇ** | | |
| ੧ | ਤਨਖਾਹ ਸਟਾਫ | ੧੯੦੦੦੦੦੦ |
| ੨ | ਕੜਾਹਿ ਪ੍ਰਸਾਦਿ ਖਰਚ | ੨੭੦੦੦੦੦ |
| ੩ | ਸ੍ਰੀ ਆਖੰਡ ਪਾਠ ਖਰਚ | ੭੦੦੦੦੦੦ |
| ੪ | ਲੰਗਰ ਖਰਚ | ੧੦੫੦੦੦੦੦ |
| ੫ | ਮੇਲੇ ਗੁਰਪੁਰਬ | ੬੦੦੦੦੦ |
| ੬ | ਬਿਜਲੀ, ਪਾਣੀ ਅਤੇ ਰੋਸ਼ਨੀ | ੧੬੦੦੦੦੦ |
| ੭ | ਜਨਰੇਟਰ ਤੇਲ,ਮੁਰੰਮਤਾਂ | ੬੦੦੦੦੦ |
| ੮ | ਸਫਰ ਖਰਚ | ੬੦੦੦੦ |
| ੯ | ਸਫਰ ਖਰਚ ਮੈਂਬਰ ਸਾਹਿਬਾਨ | ੦ |
| ੧੦ | ਸਟੇਸ਼ਨਰੀ ਅਤੇ ਛਪਾਈ ਆਦਿ | ੧੦੦੦੦੦ |

| | | |
|---|---|---|
| ੧੧ | ਟੈਲੀਫੋਨ | ੨੫੦੦੦ |
| ੧੨ | ਡਾਕ ਖਰਚ | ੮੪੪ |
| ੧੩ | ਆਡਿਟ ਫੀਸ | ੨੦੦੦੦ |
| ੧੪ | ਗੁਰਦੁਆਰਾ ਸਾਹਿਬ | |
| | ੳ ਪ੍ਰਸਾਦਿ ਸਿਰਪਾਉ | ੫੦੦੦੦੦ |
| | ਅ ਜਿਊਟ-ਮੈਟਿੰਗ ਪਾਏਦਾਨ ਆਦਿ | ੧੦੦੦੦੦ |
| | ੲ ਫੁਟਕਲ | ੩੦੦੦੦੦ |
| ੧੫ | ਬੰਧਾਨ ਨਿਹੰਗ ਸਿੰਘਾਂ | ੫੫੦੦੦੦ |
| ੧੬ | ਮੁੱਕਦਮੇਂ | ੧੦੦੦੦੦ |
| ੧੭ | ਵਰਦੀਆਂ ਸਟਾਫ | ੧੫੦੦੦੦ |
| ੧੮ | ਖਰਚ ਗੱਡੀਆ ਤੇਲ,ਮੁੰਰਮਤਾਂ,ਬੀਮਾ ਆਦਿ | ੫੦੦੦੦੦ |
| ੧੯ | ਮੁਰਮੰਤ ਸਮਾਨ | ੨੦੦੦੦੦ |
| ੨੦ | ਮੁਰਮੰਤ ਇਮਾਰਤ | ੦ |
| ੨੧ | ਨਿਵਾਸ ਖਰਚ | ੧੫੦੦੦੦ |
| ੨੨ | ਧਰਮ ਅਰਥ ਲੋਕਲ | ੫੦੦੦ |
| ੨੩ | ਅੰਮ੍ਰਿਤ ਸੰਚਾਰ | ੫੦੦੦੦ |
| ੨੪ | ਬੀਮਾ ਮੁਲਾਜਮਾਂ | ੪੦੦੦੦੦ |
| ੨੫ | ਲਾਇਬ੍ਰੇਰੀ | ੧੦੦੦੦ |
| ੨੬ | ਖਰਚ ਡਿਸਪੈਂਸਰੀ | ੦ |
| ੨੭ | ਕਮਿਸ਼ਨ ਗੁਰਮਿਤ ਲਿਟਰੇਚਰ | ੫੦੦੦ |
| ੨੮ | ਪਸ਼ੂਧੰਨ | ੫੦੦੦੦੦ |
| ੨੯ | ਖਰਚ ਖੇਤੀਬਾੜੀ | |
| | ੳ ਖੁਦਕਾਸ਼ਤ ਖਰਚ (ਡੀਜਲ, ਖਾਦਾਂ, ਦਵਾਈਆਂ, ਕਟਾਈ, ਵਢਾਈ ਆਦਿ)(੧੫੭) | ੩੬੦੦੦੦੦ |
| | ਅ ਤਨਖਾਹ ਖੇਤੀਬਾੜੀ (ਲੇਬਰ ਆਦਿ) | ੧੮੦੦੦੦੦ |
| | ੲ ਮੁਰੰਮਤ ਮਸ਼ੀਨਰੀ ਖੇਤੀਬਾੜੀ | ੨੦੦੦੦੦ |
| ੩੦ | ਠੇਕਾ ਜਮੀਨ | ੨੦੦੦੦੦ |
| | **ਜੋੜ ਰੋਟੀਨ ਖਰਚ:-** | **੫੧੫੨੫੮੪੪** |
| **੩੧** | **ਫੰਡਜ਼** | |
| | ੳ ਧਾਰਮਿਕ ਫੰਡ ਧਰਮ ਪ੍ਰਚਾਰ ਕਮੇਟੀ | ੫੩੨੮੦੭੮ |
| | ਅ ਦਸਵੰਧ ਸ਼੍ਰੋਮਣੀ ਗੁ: ਪ੍ਰ: ਕਮੇਟੀ | ੩੫੫੨੦੫੨ |
| | ੲ ਵਿਦਿਆ ਫੰਡ | ੧੭੭੬੦੨੬ |
| | ਸ ਗੁਰਬਾਣੀ ਅਤੇ ਗੁਰਮਤਿ ਲਿਟ:ਫੰਡ ਸ਼੍ਰੋਮਣੀ ਗੁ:ਪ੍ਰ:ਕਮੇਟੀ | ੧੭੦੦੦੦ |
| | ਹ ਸਿੱਖ ਇਤਿਹਾਸ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੧੫੦੦੦੦ |
| | ਕ ਸ਼ਹੀਦੀ ਫੰਡ ਸ਼੍ਰੋਮਣੀ ਕਮੇਟੀ | ੮੯੦੦੦ |
| | ਖ ਗਰੈਚੁਅਟੀ ਤੇ ਤਨਖਾਹ ਛੁੱਟੀਆਂ (ਸ਼੍ਰੋ: ਕਮੇਟੀ) | ੨੦੦੦੦੦੦ |
| | ਗ ਸਹਾਇਤਾ ਸ੍ਰੋ. ਗੁ. ਪ੍ਰ. ਕਮੇਟੀ ਕੁਦਰਤੀ ਆਫਤਾਂ ਤੇ ਕੈਂਸਰ ਰਲੀਫ ਫੰਡ ਅਤੇ ਕੈਂਸਰ ਪੀੜਤਾ | ੮੯੦੦੦ |
| | ਘ ਧਰਮ ਅਰਥ ਸ਼੍ਰੋਮਣੀ ਕਮੇਟੀ | ੧੫੦੦੦੦ |
| | ঙ ਪੰਥਕ ਭਲਾਈ ਫੰਡ ਸ਼੍ਰੋਮਣੀ ਕਮੇਟੀ | ੬੦੦੦੦ |
| | ਚ ਭਾਈਚਾਰਕ ਸੁਧਾਰ ਫੰਡ ਸ਼੍ਰੋਮਣੀ ਗੁ: ਪ੍ਰ: ਕਮੇਟੀ | ੬੦੦੦੦ |
| | ਜੋੜ ਫੰਡਜ:- | ੧੩੪੨੪੧੫੬ |

